ਜੇਠ (ਨਾਨਕਸ਼ਾਹੀ ਸੰਮਤ ੫੫੫)
ਮਈ 2023

2/- ਰੁਪਏ
RNI No. 88/57, Vol. 67, Issue 5, May 2023

ਮਾਸਿਕ

# ਗੁਰਦੁਆਰਾ ਗਜ਼ਟ




ਅਠਾਰ੍ਹਵੀਂ ਸਦੀ ਦੇ ਸਿੱਖ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ 300 ਸਾਲਾ ਜਨਮ ਸ਼ਤਾਬਦੀ ਦੇ ਮੁੱਖ ਸਮਾਗਮ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਸਟੇਜ 'ਤੇ ਮੌਜੂਦ ਵੱਖ-ਵੱਖ ਧਾਰਮਿਕ ਸ਼ਖਸੀਅਤਾਂ







ਅਠਾਰ੍ਹਵੀਂ ਸਦੀ ਦੇ ਸਿੱਖ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ 300 ਸਾਲਾ ਜਨਮ ਸ਼ਤਾਬਦੀ ਦੇ ਮੁੱਖ ਸਮਾਗਮ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ (ਹੇਠਾਂ) ਸੰਬੋਧਨ ਕਰਦੇ ਹੋਏ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ। ਸਟੇਜ 'ਤੇ ਮੌਜੂਦ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ, ਅਕਾਲੀ ਆਗੂ ਸ. ਹੀਰਾ ਸਿੰਘ ਗਾਬੜੀਆ ਤੇ ਸ. ਕਰਨੈਲ ਸਿੰਘ ਪੀਰਮੁਹੰਮਦ, ਬਾਬਾ ਬੰਤਾ ਸਿੰਘ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਮੈਂਬਰਾਨ ਭਾਈ ਰਜਿੰਦਰ ਸਿੰਘ ਮਹਿਤਾ, ਸ. ਸਰਵਣ ਸਿੰਘ ਕੁਲਾਰ, ਭਾਈ ਰਾਮ ਸਿੰਘ, ਭਾਈ ਮਨਜੀਤ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਬੀਬੀ ਰਣਜੀਤ ਕੌਰ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ।

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਜੇਠ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 5 | : | ਜਿਲਦ 67 |
| ਮਈ | : | 2023 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*


# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਜੇਠ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੦੦ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੨-੦੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੦੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੦੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੪-੩੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੦੦ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੬-੦੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੧੫ ਵਜੇ ਸਵੇਰੇ |

* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੧੦-੩੦ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੪੫ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੧-੦੦ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਮੁੱਖ ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਮਈ ਤੋਂ 15 ਜੂਨ ਤਕ ਦੇ ਇਤਿਹਾਸਕ ਦਿਹਾੜੇ

**੧੬ ਮਈ**

(ੳ) ਅਕਾਲੀ ਦਲ ਨੇ ਮਤਾ ਪਾਸ ਕੀਤਾ ਕਿ ਸਿਰਫ ਅੰਮ੍ਰਿਤਧਾਰੀ ਸਿੱਖਾਂ ਨੂੰ ਗੁਰਦੁਆਰੇ ਵਿਚ ਨੌਕਰੀ ਦਿੱਤੀ ਜਾਵੇਗੀ। (੧੬-੫-੧੯੩੯)

(ਅ) ਬਰਤਾਨੀਆ ਦੇ ਕੈਬਨਿਟ ਮਿਸ਼ਨ ਨੇ ਆਪਣੀ ਰਿਪੋਰਟ ਜਾਰੀ ਕੀਤੀ ਅਤੇ ਪਾਕਿਸਤਾਨ ਦੀ ਮੰਗ ਮੰਨ ਲਈ। (੧੬-੫-੧੯੪੬)

**੧੭ ਮਈ** ਛੋਟਾ ਘੱਲੂਘਾਰਾ ਦਿਵਸ (ਕਾਹਨੂੰਵਾਲ, ਗੁਰਦਾਸਪੁਰ) (੩ ਜੇਠ)

**੧੯ ਮਈ** ਜਨਮ ਦਿਹਾੜਾ ਸਰਦਾਰ ਜੱਸਾ ਸਿੰਘ ਆਹਲੂਵਾਲੀਆ। (੫ ਜੇਠ)

**੨੨ ਮਈ** ਸ਼ਹੀਦੀ ਸਾਕਾ ਪਾਉਂਟਾ ਸਾਹਿਬ। (੨੨-੫-੧੯੬੪)

**੨੩ ਮਈ**

(ੳ) ਸ਼ਹੀਦੀ ਦਿਵਸ ਸ੍ਰੀ ਗੁਰੂ ਅਰਜਨ ਦੇਵ ਜੀ। (੯ ਜੇਠ, ਜੇਠ ਸੁਦੀ ੪)

(ਅ) ਸਾਹਿਬਜ਼ਾਦਾ ਅਜੀਤ ਸਿੰਘ ਨੇ ਪਿੰਡ ਨੂਹ ਦੇ ਰੰਘੜਾਂ (ਕੇਸੋ ਰਾਮ ਰੰਘੜ-ਮੁਖੀ) ਨੂੰ ਸਬਕ ਸਿਖਾਉਣ ਲਈ ਸਿੱਖ ਫ਼ੌਜ ਦੀ ਅਗਵਾਈ ਕੀਤੀ। (੨੩-੫-੧੬੯੯)

(ੲ) ਕਾਮਾਗਾਟਾਮਾਰੂ ਜਹਾਜ਼ ਦੇ ਯਾਤਰੀ ਵੈਨਕੂਵਰ (ਕੈਨੇਡਾ) ਪੁੱਜੇ। (੨੩-੫-੧੯੧੪)

**੨੬ ਮਈ** ਸਿੱਖ ਅਖ਼ਬਾਰ 'ਅਕਾਲੀ' ਤੇ 'ਪ੍ਰਭਾਤ' ਸਰਕਾਰ ਵੱਲੋਂ ਬੰਦ ਕਰ ਦਿੱਤੇ ਗਏ ਅਤੇ ਇਨ੍ਹਾਂ ਅਦਾਰਿਆਂ ਦੇ ਸਾਰੇ ਮੁਲਾਜ਼ਮ ਗ੍ਰਿਫਤਾਰ ਕਰ ਕੇ ਜੇਲ੍ਹ ਭੇਜ ਦਿੱਤੇ ਗਏ। (੨੬-੫-੧੯੬੦)

**੧ ਜੂਨ**

(ੳ) ਮਹਾਰਾਜਾ ਰਣਜੀਤ ਸਿੰਘ ਨੂੰ 'ਕੋਹਿਨੂਰ ਹੀਰਾ' ਪ੍ਰਾਪਤ ਹੋਇਆ। (੧-੬-੧੮੧੩)

(ਅ) ਸਿੰਘਾਂ ਦਾ ਸਤਵਾਂ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋਂ ਵੱਲ ਰਵਾਨਾ ਹੋਇਆ। (੧-੬-੧੯੨੪)

(ੲ) ਪੰਜਾਬ ਦੇ ਸਕੂਲਾਂ ਵਿਚ ਪੰਜਾਬੀ ਤੇ ਹਿੰਦੀ ਭਾਸ਼ਾ ਵਿੱਦਿਆ ਦਾ ਮਾਧਿਅਮ ਬਣੀਆਂ। (੧-੬-੧੯੪੮)

(ਸ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ 'ਤੇ ਫਾਇਰਿੰਗ ਕੀਤੀ ਜਿਸ ਨਾਲ ੧੧ ਸਿੱਖ ਸ਼ਹੀਦ ਹੋ ਗਏ। (੧-੬-੧੯੮੪)

**੨ ਜੂਨ** ਮਹਾਰਾਜਾ ਰਣਜੀਤ ਸਿੰਘ ਨੇ ਮੁਲਤਾਨ 'ਤੇ ਕਬਜ਼ਾ ਕਰ ਲਿਆ। (੨-੬-੧੮੧੮)

**੩ ਜੂਨ** ਭਾਰਤੀ ਫ਼ੌਜ ਨੇ ਸਿੱਖਾਂ ਦੇ ਪਵਿੱਤਰ ਸ਼ਹਿਰ ਅੰਮ੍ਰਿਤਸਰ ਨੂੰ ਘੇਰਾ ਪਾ ਲਿਆ ਅਤੇ ਅਣ-ਐਲਾਨਿਆ ਕਰਫਿਊ ਲਾਗੂ ਕਰ ਦਿੱਤਾ। (੩-੬-੧੯੮੪)

**੪ ਜੂਨ**

(ੳ) ਘੱਲੂਘਾਰਾ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ। (੪-੬-੧੯੮੪)

(ਅ) ਜੋੜ-ਮੇਲਾ ਗੁਰਦੁਆਰਾ ਸ੍ਰੀ ਰੀਠਾ ਸਾਹਿਬ। (ਜੇਠ ਸੁਦੀ ਪੂਰਨਮਾਸ਼ੀ)

(ੲ) ਜਨਮ ਦਿਹਾੜਾ ਭਗਤ ਕਬੀਰ ਜੀ। (ਜੇਠ ਸੁਦੀ ਪੂਰਨਮਾਸ਼ੀ)

(ਸ) ਭਾਰਤੀ ਫ਼ੌਜ ਨੇ ਸ੍ਰੀ ਦਰਬਾਰ ਸਾਹਿਬ ਤੇ ੧੨੦ ਹੋਰ ਗੁਰਦੁਆਰਿਆਂ 'ਤੇ ਹਮਲਾ ਕਰ ਦਿੱਤਾ ਜਿਸ ਕਾਰਨ ਹਜ਼ਾਰਾਂ ਸਿੱਖ ਸ਼ਹੀਦ ਹੋ ਗਏ। ਅਕਾਲੀ ਲੀਡਰਸ਼ਿਪ ਨੂੰ ਜੇਲ੍ਹਾਂ ਵਿਚ ਕੈਦ ਕਰ ਦਿੱਤਾ ਗਿਆ। (੪-੬-੧੯੮੪)

(ਹ) ਸੰਯੁਕਤ ਰਾਜ ਅਮਰੀਕਾ ਨੇ ਸਿੱਖਾਂ 'ਤੇ ਹੋ ਰਹੀਆਂ ਵਧੀਕੀਆਂ ਦੀ ਨਿੰਦਾ ਕੀਤੀ। (੪-੬-੧੯੮੭)

੫ ਜੂਨ (ੳ) ਪ੍ਰਕਾਸ਼ ਗੁਰਪੁਰਬ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ। (੨੨ ਜੇਠ, ਹਾੜ ਵਦੀ ੧)

(ਅ) ਭਾਰਤੀ ਫ਼ੌਜ ਨੇ ਸਿੱਖਾਂ ਨੂੰ ਸ਼ਹੀਦ ਕਰਨ ਲਈ ਹਮਲੇ ਜਾਰੀ ਰੱਖੇ। ਕਈ ਸਿੱਖਾਂ ਨੂੰ ਪਿੱਠ ਪਿੱਛੇ ਬਾਹਵਾਂ ਬੰਨ੍ਹ ਕੇ ਗੋਲੀਆਂ ਨਾਲ ਭੁੰਨ ਦਿੱਤਾ ਅਤੇ ਕਈਆਂ ਨੂੰ ਗ੍ਰਿਫ਼ਤਾਰ ਕਰਨ ਉਪਰੰਤ ਕਤਲ ਕਰ ਦਿੱਤਾ। (੫-੬-੧੯੮੪)

੬ ਜੂਨ (ੳ) ਭਾਰਤੀ ਫ਼ੌਜ ਨੇ ਸਿੱਖਾਂ ਦੇ ਗੁਰਦੁਆਰਿਆਂ, ਲਾਇਬ੍ਰੇਰੀਆਂ, ਅਜਾਇਬ ਘਰਾਂ 'ਤੇ ਕਬਜ਼ਾ ਕਰ ਲਿਆ ਤੇ ਪਿੱਛੋਂ ਕਈਆਂ ਨੂੰ ਅੱਗ ਲਗਾ ਦਿੱਤੀ। (੬-੬-੧੯੮੪)

(ਅ) ਸ੍ਰੀ ਦਰਬਾਰ ਸਾਹਿਬ 'ਤੇ ਭਾਰਤੀ ਫ਼ੌਜ ਵੱਲੋਂ ਕੀਤੇ ਹਮਲੇ ਦੇ ਰੋਸ ਵਜੋਂ ਹਜ਼ਾਰਾਂ ਹੀ ਸਿੱਖਾਂ ਨੇ ਅੰਮ੍ਰਿਤਸਰ ਦੀ ਪਵਿੱਤਰ ਧਰਤੀ ਵੱਲ ਵਹੀਰਾਂ ਘੱਤ ਦਿੱਤੀਆਂ। ਇਨ੍ਹਾਂ ਵਿੱਚੋਂ ਭਾਰਤੀ ਫ਼ੌਜ ਨੇ ਭਾਰੀ ਗਿਣਤੀ 'ਚ ਸਿੱਖਾਂ ਨੂੰ ਸ਼ਹੀਦ ਕਰ ਦਿੱਤਾ। ਵੱਡੀ ਗਿਣਤੀ ਵਿਚ ਬੱਚੇ ਤੇ ਇਸਤਰੀਆਂ ਗ੍ਰਿਫ਼ਤਾਰ ਕਰ ਲਏ ਗਏ। (੬-੬-੧੯੮੪)

(ੲ) ਸ਼ਹੀਦੀ ਦਿਵਸ ਸੰਤ ਜਰਨੈਲ ਸਿੰਘ ਜੀ ਖਾਲਸਾ ਭਿੰਡਰਾਂਵਾਲੇ ਅਤੇ ਭਾਈ ਅਮਰੀਕ ਸਿੰਘ ਜੀ। (੬-੬-੧੯੮੪)

੮ ਜੂਨ ਸਿਰਜਣਾ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ। (੨੫ ਜੇਠ, ਹਾੜ ਵਦੀ ੫)

੧੦ ਜੂਨ (ੳ) ਸਿੰਘਾਂ ਦਾ ਅਠਵਾਂ ਸ਼ਹੀਦੀ ਜਥਾ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਜੈਤੋਂ ਵੱਲ ਰਵਾਨਾ ਹੋਇਆ। (੧੦-੬-੧੯੨੪)

(ਅ) ਸਿੱਖਾਂ ਨੇ ਲੰਡਨ, ਨਿਊਯਾਰਕ ਤੇ ਦੁਨੀਆਂ ਦੇ ਵੱਡੇ ਦੇਸ਼ਾਂ ਦੀਆਂ ਰਾਜਧਾਨੀਆਂ ਵਿਚ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਹਮਲੇ ਦੇ ਰੋਸ ਵਜੋਂ ਵੱਡੇ-ਵੱਡੇ ਜਲੂਸ ਕੱਢੇ। (੧੦-੬-੧੯੮੪)

੧੧ ਜੂਨ ਭਾਰਤੀ ਫ਼ੌਜ ਵੱਲੋਂ ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਉੱਪਰ ਕੀਤੇ ਹਮਲੇ ਦੇ ਰੋਸ ਵਜੋਂ ਰਾਮਗੜ੍ਹ ਫ਼ੌਜੀ ਛਾਉਣੀ ਵਿਚ ਸਿੱਖ ਫ਼ੌਜੀਆਂ ਨੇ ਬੈਰਕਾਂ ਛੱਡ ਦਿੱਤੀਆਂ ਤੇ ਅੰਮ੍ਰਿਤਸਰ ਨੂੰ ਮਾਰਚ ਕਰ ਦਿੱਤਾ। (੧੧-੬-੧੯੮੪)

੧੨ ਜੂਨ ਦਿੱਲੀ ਵਿਚ ਸਿੱਖਾਂ ਦੇ ਪੁਰ-ਅਮਨ ਜਲੂਸ 'ਤੇ ਦਿੱਲੀ ਪੁਲਿਸ ਨੇ ਫਾਇਰਿੰਗ ਕੀਤੀ, ਜਿਸ ਨਾਲ ਸ. ਹਰਬੰਸ ਸਿੰਘ ਤੇ ਤਿੰਨ ਹੋਰ ਸਿੰਘ ਸ਼ਹੀਦ ਹੋ ਗਏ ਅਤੇ ਕਈ ਸਿੰਘ ਜ਼ਖ਼ਮੀ ਹੋ ਗਏ। (੧੨-੬-੧੯੬੦)

੧੩ ਜੂਨ (ੳ) ਪ੍ਰੋ. ਗੁਰਮੁਖ ਸਿੰਘ ਤੇ ਗਿਆਨੀ ਝੰਡਾ ਸਿੰਘ ਨੇ 'ਖ਼ਾਲਸਾ' ਅਖ਼ਬਾਰ ਸ਼ੁਰੂ ਕੀਤਾ। (੧੩-੬-੧੮੮੬)

(ਅ) ਮਾਸਟਰ ਤਾਰਾ ਸਿੰਘ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਬਣੇ। (੧੩-੬-੧੯੩੬)

੧੪ ਜੂਨ ਡਾਕਟਰ ਗੰਡਾ ਸਿੰਘ ਨੇ ਸ੍ਰੀ ਦਰਬਾਰ ਸਾਹਿਬ 'ਤੇ ਹੋਏ ਫ਼ੌਜੀ ਹਮਲੇ ਦੇ ਰੋਸ ਵਜੋਂ 'ਪਦਮਸ੍ਰੀ' ਵਾਪਸ ਕਰ ਦਿੱਤਾ। (੧੪-੬-੧੯੮੪)

**ਗੁਰਬਾਣੀ ਵਿਚਾਰ:**

# ਹਰਿ ਜੇਠਿ ਜੁੜੰਦਾ ਲੋੜੀਐ...

*ਹਰਿ ਜੇਠਿ ਜੁੜੰਦਾ ਲੋੜੀਐ ਜਿਸੁ ਅਗੈ ਸਭਿ ਨਿਵੰਨਿ॥*
*ਹਰਿ ਸਜਣ ਦਾਵਣਿ ਲਗਿਆ ਕਿਸੈ ਨ ਦੇਈ ਬੰਨਿ॥*
*ਮਾਣਕ ਮੋਤੀ ਨਾਮੁ ਪ੍ਰਭ ਉਨ ਲਗੈ ਨਾਹੀ ਸੰਨਿ॥*
*ਰੰਗ ਸਭੇ ਨਾਰਾਇਣੈ ਜੇਤੇ ਮਨਿ ਭਾਵੰਨਿ॥*
*ਜੋ ਹਰਿ ਲੋੜੇ ਸੋ ਕਰੇ ਸੋਈ ਜੀਅ ਕਰੰਨਿ॥*
*ਜੋ ਪ੍ਰਭਿ ਕੀਤੇ ਆਪਣੇ ਸੇਈ ਕਹੀਅਹਿ ਧੰਨਿ॥*
*ਆਪਣ ਲੀਆ ਜੇ ਮਿਲੈ ਵਿਛੁੜਿ ਕਿਉ ਰੋਵੰਨਿ॥*
*ਸਾਧੂ ਸੰਗੁ ਪਰਾਪਤੇ ਨਾਨਕ ਰੰਗ ਮਾਣੰਨਿ॥*
*ਹਰਿ ਜੇਠੁ ਰੰਗੀਲਾ ਤਿਸੁ ਧਣੀ ਜਿਸ ਕੈ ਭਾਗੁ ਮਥੰਨਿ॥੪॥*

ਜਿਸ ਹਰੀ ਦੇ ਅੱਗੇ ਸਾਰੇ ਜੀਵ ਸਿਰ ਨਿਵਾਉਂਦੇ ਹਨ, ਜੇਠ ਦੇ ਮਹੀਨੇ ਵਿਚ ਉਸ ਦੇ ਚਰਨਾਂ ਵਿਚ ਜੁੜਨਾ ਚਾਹੀਦਾ ਹੈ। ਜੇ ਹਰੀ ਸੱਜਣ ਦੇ ਲੜ ਲੱਗੇ ਰਹੀਏ ਤਾਂ ਉਹ ਕਿਸੇ (ਜਮ ਆਦਿਕ) ਨੂੰ ਆਗਿਆ ਨਹੀਂ ਦਿੰਦਾ ਕਿ ਬੰਨ੍ਹ ਕੇ ਅੱਗੇ ਲਾ ਲਏ (ਭਾਵ, ਪ੍ਰਭੂ ਦੇ ਲੜ ਲੱਗਿਆਂ ਜਮਾਂ ਦਾ ਡਰ ਨਹੀਂ ਰਹਿ ਜਾਂਦਾ)। ਲੋਕ ਹੀਰੇ, ਮੋਤੀ ਤੇ ਲਾਲ ਆਦਿਕ ਕੀਮਤੀ ਧਨ ਇਕੱਠਾ ਕਰਨ ਲਈ ਦੌੜ-ਭੱਜ ਕਰਦੇ ਹਨ, ਪਰ ਉਸ ਧਨ ਦੇ ਚੋਰੀ ਹੋ ਜਾਣ ਦਾ ਭੀ ਤੌਖ਼ਲਾ ਰਹਿੰਦਾ ਹੈ। ਪਰਮਾਤਮਾ ਦਾ ਨਾਮ ਹੀਰੇ ਮੋਤੀ ਆਦਿਕ ਵਾਂਗ ਐਸਾ ਕੀਮਤੀ ਧਨ ਹੈ ਕਿ ਉਹ ਚੁਰਾਇਆ ਨਹੀਂ ਜਾ ਸਕਦਾ। ਪਰਮਾਤਮਾ ਦੇ ਜਿਤਨੇ ਭੀ ਕੌਤਕ ਹੋ ਰਹੇ ਹਨ, (ਨਾਮ-ਧਨ ਦੀ ਬਰਕਤਿ ਨਾਲ) ਉਹ ਸਾਰੇ ਮਨ ਵਿਚ ਪਿਆਰੇ ਲੱਗਦੇ ਹਨ। (ਇਹ ਭੀ ਸਮਝ ਆ ਜਾਂਦੀ ਹੈ ਕਿ) ਪ੍ਰਭੂ ਆਪ ਤੇ ਉਸ ਦੇ ਪੈਦਾ ਕੀਤੇ ਜੀਵ ਉਹੀ ਕੁਝ ਕਰਦੇ ਹਨ, ਜੋ ਉਸ ਪ੍ਰਭੂ ਨੂੰ ਚੰਗਾ ਲੱਗਦਾ ਹੈ ।

ਜਿਨ੍ਹਾਂ ਬੰਦਿਆਂ ਨੂੰ ਪਰਮਾਤਮਾ ਨੇ (ਆਪਣੀ ਸਿਫ਼ਤਿ-ਸਾਲਾਹ ਦੀ ਦਾਤਿ ਦੇ ਕੇ) ਆਪਣਾ ਬਣਾ ਲਿਆ ਹੈ, ਉਨ੍ਹਾਂ ਨੂੰ ਹੀ (ਜਗਤ ਵਿਚ) ਸ਼ਾਬਾਸ਼ ਮਿਲਦੀ ਹੈ। (ਪਰ ਪਰਮਾਤਮਾ ਜੀਵਾਂ ਦੇ ਆਪਣੇ ਉੱਦਮ ਨਾਲ ਨਹੀਂ ਮਿਲ ਸਕਦਾ) ਜੇ ਜੀਵਾਂ ਦੇ ਆਪਣੇ ਉੱਦਮ ਨਾਲ ਮਿਲ ਸਕਦਾ ਹੋਵੇ, ਤਾਂ ਜੀਵ ਉਸ ਤੋਂ ਵਿਛੁੜ ਕੇ ਦੁਖੀ ਕਿਉਂ ਹੋਣ? ਹੇ ਨਾਨਕ! (ਪ੍ਰਭੂ ਦੇ ਮਿਲਾਪ ਦੇ) ਆਨੰਦ (ਉਹੀ ਬੰਦੇ) ਮਾਣਦੇ ਹਨ, ਜਿਨ੍ਹਾਂ ਨੂੰ ਗੁਰੂ ਦਾ ਸਾਥ ਮਿਲ ਜਾਏ । ਜਿਸ ਮਨੁੱਖ ਦੇ ਮੱਥੇ ਉੱਤੇ ਭਾਗ ਜਾਗੇ, ਉਸ ਨੂੰ ਜੇਠ ਮਹੀਨਾ ਸੁਹਾਵਣਾ ਲੱਗਦਾ ਹੈ, ਉਸੇ ਨੂੰ ਪ੍ਰਭੂ-ਮਾਲਕ ਮਿਲਦਾ ਹੈ॥੪॥

***ਸੰਪਾਦਕੀ...***

# ਪੰਥਕ ਹਿਤੈਸ਼ੀ
# ਸਰਦਾਰ ਜੱਸਾ ਸਿੰਘ ਜੀ ਰਾਮਗੜ੍ਹੀਆ

ਵਡੇਰਿਆਂ ਦਾ ਇਤਿਹਾਸ ਕੌਮਾਂ ਦੀ ਜਿੰਦ-ਜਾਨ ਹੁੰਦਾ ਹੈ। ਇਤਿਹਾਸ ਤੋਂ ਸੇਧ ਲੈ ਕੇ ਅੱਗੇ ਵਧਿਆ ਜਾ ਸਕਦਾ ਹੈ। ਸ. ਕਰਮ ਸਿੰਘ ਹਿਸਟੋਰੀਅਨ ਲਿਖਦੇ ਹਨ ਕਿ 'ਮਰੇ ਹੋਏ ਦਿਲ ਆਪਣੇ ਵੱਡਿਆਂ ਦੇ ਕਾਰਨਾਮੇ ਪੜ੍ਹ ਕੇ ਜੀਉਂ ਪੈਂਦੇ ਹਨ ਅਤੇ ਆਪਣੇ ਆਪ ਨੂੰ ਫਿਟਕਾਰ-ਫਿਟਕਾਰ ਕੇ ਸੰਵਰਨ 'ਤੇ ਲੱਕ ਬੰਨ੍ਹਦੇ ਹਨ।' ਸ੍ਰੀ ਗੁਰੂ ਅਮਰਦਾਸ ਜੀ ਦੇ ਬਚਨ ਹਨ *'ਬਾਬਾਣੀਆ ਕਹਾਣੀਆ ਪੁਤ ਸਪੁਤ ਕਰੇਨਿ'* ਭਾਵ ਵਡੇਰਿਆਂ ਦੀਆਂ ਕਹਾਣੀਆਂ ਪੁੱਤਰ ਨੂੰ ਸਪੁੱਤਰ ਬਣਾ ਦਿੰਦੀਆਂ ਹਨ। ਅੱਜ ਕੌਮ ਦਾ ਦੁਖਾਂਤ ਬਣ ਚੁੱਕਿਆ ਹੈ ਕਿ ਆਪਣੇ ਵਿਰਸੇ ਤੋਂ ਅਣਜਾਣ ਹੋ ਕੇ ਸੁਣੀ-ਸੁਣਾਈ ਜਾਂ ਕੱਚੀ-ਪਿਲੀ ਜਾਣਕਾਰੀ ਪ੍ਰਾਪਤ ਕਰਕੇ ਸ਼ੋਸ਼ਲ ਮੀਡੀਆ ਰਾਹੀਂ ਗ਼ਲਤ ਗੱਲਾਂ ਨੂੰ ਠੀਕ ਗਿਆਨ ਸਮਝ ਬੈਠਦੀ ਹੈ, ਜਿਸ ਕਰਕੇ ਆਮ ਲੋਕਾਂ ਵਿਚ ਦੁਬਿਧਾ ਪੈਦਾ ਹੋ ਜਾਂਦੀ ਹੈ ਤੇ ਇਸ ਦੇ ਗੰਭੀਰ ਸਿੱਟੇ ਨਿਕਲਦੇ ਹਨ। ਪਤਾ ਹੀ ਨਹੀਂ ਚੱਲਦਾ ਕਿ ਕੌਣ ਸਹੀ ਹੈ ਤੇ ਕੌਣ ਗ਼ਲਤ? ਅੱਜ ਦਾ ਦੌਰ ਬਹੁਤ ਭਿਆਨਕ ਹੈ। ਸ਼ੋਸ਼ਲ ਮੀਡੀਆ, ਇੰਟਰਨੈੱਟ ਤੇ ਹੋਰ ਇਸ ਤਰ੍ਹਾਂ ਦੇ ਆਧੁਨਿਕ ਸਾਧਨਾਂ ਨੂੰ ਪੂਰੇ ਹੋਸ਼-ਹਵਾਸ ਨਾਲ ਵਰਤਣ ਦੀ ਲੋੜ ਹੈ। ਕੁਝ ਲੋਕ ਬਿਨਾਂ ਸੋਚੇ ਸਮਝੇ, ਬਿਨਾਂ ਦੇਖੇ-ਪਰਖੇ ਗ਼ਲਤ ਜਾਣਕਾਰੀ ਨੂੰ ਅੱਗੇ ਤੋਂ ਅੱਗੇ ਭੇਜ ਦਿੰਦੇ ਹਨ। ਗੁਰਬਾਣੀ ਦਾ ਫੁਰਮਾਨ ਹੈ- *'ਚੰਗਿਆਈ ਆਲਕੁ ਕਰੇ ਬੁਰਿਆਈ ਹੋਇ ਸੇਰੁ॥'* ਜਿਸ ਤਰ੍ਹਾਂ ਗਾਫ਼ਲ ਮਨੁੱਖ ਚੰਗੇ ਕੰਮਾਂ ਵਿਚ ਆਲਸ ਕਰਦਾ ਹੈ ਤੇ ਭੈੜੇ ਅਰਥਾਤ ਮਾੜੇ ਕੰਮਾਂ ਵਿਚ ਸ਼ੇਰ ਹੁੰਦਾ ਹੈ, ਉਸੇ ਤਰ੍ਹਾਂ ਅੱਜ ਗ਼ਲਤ ਜਾਣਕਾਰੀ ਦੂਣ-ਸਵਾਈ ਹੋ ਕੇ ਬਹੁਤ ਤੇਜ਼ੀ ਨਾਲ ਫੈਲਦੀ ਹੈ। ਇਸ ਨਾਲ ਜਿੱਥੇ ਸਮਾਜ ਤੇ ਕੌਮ ਦਾ ਨੁਕਸਾਨ ਹੁੰਦਾ ਹੈ ਉੱਥੇ ਨਿੱਜੀ ਤੌਰ 'ਤੇ ਵੀ ਭਿਅੰਕਰ ਨਤੀਜੇ ਭੁਗਤਣੇ ਪੈਂਦੇ ਹਨ। ਜਿੱਥੇ ਆਧੁਨਿਕ ਸਾਧਨਾਂ ਦੇ ਮਾਹਰ ਅਕਸਰ ਹੀ ਇਨ੍ਹਾਂ ਸਾਧਨਾਂ ਨੂੰ ਵਰਤਣ ਤੋਂ ਸੁਚੇਤ ਕਰਦੇ ਰਹਿੰਦੇ ਹਨ, ਉੱਥੇ ਗ਼ਲਤ ਅਨਸਰ ਤੇ ਪੰਥ ਵਿਰੋਧੀ ਤਾਕਤਾਂ ਇਸ ਦਾ ਨਾਜਾਇਜ਼ ਫਾਇਦਾ ਉਠਾ ਕੇ ਆਪਣੇ ਹਿੱਤ ਲਈ ਵਰਤ ਜਾਂਦੀਆਂ ਹਨ।

ਕੌਮ ਨੂੰ ਦੁਫਾੜ ਕਰਨ ਲਈ ਵਿਰੋਧੀ ਤਾਕਤਾਂ ਇਸ ਤਰ੍ਹਾਂ ਦੇ ਮੌਕੇ ਦੀ ਤਾੜ ਵਿਚ ਰਹਿੰਦੀਆਂ ਹਨ। ਪੁਰਾਤਨ ਸਮੇਂ ਵੀ ਅਜਿਹੀਆਂ ਤਾਕਤਾਂ ਤਤਕਾਲੀ ਸਾਧਨਾਂ ਦੀ ਵਰਤੋਂ ਕਰਕੇ ਤਰ੍ਹਾਂ-ਤਰ੍ਹਾਂ ਦੀਆਂ ਚਾਲਾਂ ਚੱਲਦੀਆਂ ਸਨ ਕਿ ਕਿਸੇ ਕੌਮ, ਧਰਮ, ਮਜ਼ਹਬ, ਫਿਰਕੇ ਜਾਂ ਜਾਤ ਵਿਚ ਆਪਸੀ ਫੁੱਟ ਪਾ ਕੇ ਕਿਵੇਂ ਇੱਕ ਦੂਜੇ ਦੇ ਖ਼ੂਨ ਦਾ ਪਿਆਸਾ ਬਣਾਇਆ ਜਾਵੇ। ਇਸ ਤਰ੍ਹਾਂ ਦਾ ਵਰਤਾਰਾ ਆਮ ਕਰਕੇ ਘੱਟ ਗਿਣਤੀ ਕੌਮਾਂ ਨਾਲ ਕੀਤਾ ਜਾਂਦਾ ਰਿਹਾ ਹੈ। ਵਰਤਮਾਨ ਦੌਰ ਵਿਚ ਖਾਸ ਕਰਕੇ ਸਿੱਖ ਕੌਮ ਅੱਜ ਤਕ ਇਸ ਦਾ ਸੰਤਾਪ ਹੰਢਾ ਰਹੀ ਹੈ। ਪਰ ਸਿੱਖ ਕੌਮ ਪੰਥਕ ਦਰਦ ਰੱਖਣ ਵਾਲੀ ਕੌਮ ਹੈ। ਇਨ੍ਹਾਂ ਵਿਚ ਆਪਸੀ ਲੱਖ ਮਤਭੇਦ ਹੋਣ ਜਦੋਂ ਇਹ ਕੌਮ ਇਕੱਤਰ ਹੋਣ 'ਤੇ ਆ ਜਾਵੇ ਤਾਂ ਇਸ ਦੇ ਨਤੀਜੇ ਬੇਅੰਤ ਗੰਭੀਰ ਨਿਕਲਦੇ ਹਨ, ਇਸ ਗੱਲ ਦਾ ਇਤਿਹਾਸ ਗਵਾਹ ਹੈ। ਸਿੱਖ ਮਿਸਲ ਕਾਲ ਸਮੇਂ ਦੇ ਉਨ੍ਹਾਂ ਵਿਚ ਆਪਸੀ ਮਤਭੇਦਾਂ ਕਾਰਨ, ਆਪਣੇ-ਆਪਣੇ ਇਲਾਕੇ ਵਿਚ ਕਾਰਜ ਕਰਦੇ ਸਨ, ਪਰ ਬਾਹਰੀ ਦੁਸ਼ਮਣ ਦੇ ਹਮਲੇ ਸਮੇਂ ਗੁਰੂ ਹੁਕਮ 'ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ' ਅਨੁਸਾਰ ਇੱਕ ਝੰਡੇ ਥੱਲੇ ਇਕੱਤਰ ਹੋ ਕੇ ਪੰਥਕ ਸੋਚ 'ਤੇ ਪਹਿਰਾ ਦਿੰਦੇ ਸਨ। ਸਾਡੇ ਸਿੱਖ ਜਰਨੈਲਾਂ ਨੇ ਪੰਥ 'ਤੇ ਕਿਸੇ ਪ੍ਰਕਾਰ ਦੀ ਭੀੜ ਪੈਣ ਸਮੇਂ ਆਪਸੀ ਮਤਭੇਦ ਮਿਟਾ ਕੇ ਇੱਕਮੁੱਠ ਹੋ ਕੇ ਉਸ ਬਿਪਤਾ

ਦਾ ਸਮਾਧਾਨ ਕੀਤਾ। ਅੱਜ ਵੀ ਸਿੱਖ ਕੌਮ ਵਿਚ ਵੰਡੀਆਂ ਪਾਉਣ ਦੀਆਂ ਕੋਸ਼ਿਸ਼ਾਂ ਕੀਤੀਆਂ ਜਾ ਰਹੀਆਂ ਹਨ।

ਆਓ ਇਤਿਹਾਸ ਵਿਚੋਂ ਜਾਣੀਏ ਕਿ ਕਿਵੇਂ ਗੁਰੂ ਕੇ ਸਿੱਖ ਜਰਨੈਲ ਬਿਖੜੇ ਪੈਂਡਿਆਂ 'ਤੇ ਔਖੀਆਂ ਘੜੀਆਂ ਸਮੇਂ ਇਕੱਤਰ ਹੋ ਕੇ ਪੰਥਕ ਹਿਤੈਸ਼ੀ ਹੋਣ ਦਾ ਸਬੂਤ ਦੇ ਕੇ ਵੱਡੀਆਂ ਮੁਸ਼ਕਿਲਾਂ ਦਾ ਹੱਲ ਕਰਦੇ ਸਨ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜੋਤੀ-ਜੋਤਿ ਸਮਾਉਣ ਤੋਂ ਪਹਿਲਾਂ ਬਾਬਾ ਬੰਦਾ ਸਿੰਘ ਬਹਾਦਰ ਨੂੰ ਸਿੱਖ ਪੰਥ ਦਾ ਜਰਨੈਲ ਥਾਪ ਕੇ ਜ਼ੁਲਮ ਦਾ ਨਾਸ਼ ਕਰਨ ਲਈ ਪੰਜਾਬ ਵੱਲ ਭੇਜਿਆ। ਉਨ੍ਹਾਂ ਦੀ ਸ਼ਹਾਦਤ ਤੋਂ ਬਾਅਦ ਖ਼ਾਲਸਾ ਦਲ 'ਤਤ ਖ਼ਾਲਸਾ' ਤੇ 'ਬੰਦਈ ਖ਼ਾਲਸਾ' ਦੋ ਧੜਿਆਂ ਵੰਡਿਆ ਗਿਆ। ਪਰ ਕੁਝ ਸਿਆਣੀਆਂ ਸਿੱਖ ਸ਼ਖ਼ਸੀਅਤਾਂ ਦੇ ਉਪਰਾਲੇ ਸਦਕਾ ਫਿਰ ਇਕ ਝੰਡੇ ਥੱਲੇ ਇਕੱਤਰ ਹੋ ਗਿਆ। ਇਸੇ ਤਰ੍ਹਾਂ ਸਿੱਖ ਮਿਸਲਾਂ ਸਮੇਂ ਵੀ ਪੰਥ 'ਤੇ ਪਈ ਭੀੜ ਨੂੰ ਦੂਰ ਕਰਨ ਲਈ ਸਾਰੇ ਮਿਸਲ ਸਰਦਾਰ ਇਕੱਤਰ ਹੋ ਜਾਂਦੇ ਸਨ। ਇਨ੍ਹਾਂ ਵਿਚੋਂ 'ਰਾਮਗੜ੍ਹੀਆ ਮਿਸਲ' ਦੇ ਬਾਨੀ ਸਨ, ਸਰਦਾਰ ਜੱਸਾ ਸਿੰਘ ਜੀ ਰਾਮਗੜ੍ਹੀਆ ਦੀ ਪੰਥਕ ਸੋਚ ਭਾਵ ਔਖੇ ਸਮੇਂ ਪੰਥ ਨਾਲ ਖੜ੍ਹਨ ਦੀ ਅਹਿਮ ਮਿਸਾਲ ਮਿਲਦੀ ਹੈ। ਉਨ੍ਹਾਂ ਦੇ ਜੀਵਨ ਸੰਗਰਾਮ ਵਿਚੋਂ ਇਹ ਗੱਲ ਸਾਹਮਣੇ ਆਉਂਦੀ ਹੈ ਕਿ ਉਹ ਮਹਾਨ ਜਰਨੈਲ, ਸੂਰਬੀਰ, ਸੁਘੜ ਨੀਤੀਵਾਨ, ਉਚੇ ਇਖਲਾਕ ਵਾਲੀਆਂ ਬੇਅੰਤ ਖ਼ੂਬੀਆਂ ਦੇ ਮਾਲਕ ਤੇ ਪੰਥਕ ਹਿਤੈਸ਼ੀ ਸਨ। ਸਰਦਾਰ ਜੱਸਾ ਸਿੰਘ ਜੀ ਨੇ ਰਾਮਗੜ੍ਹੀਆ ਮਿਸਲ ਦੀ ਅਗਵਾਈ ਕਰਦਿਆਂ ਪੰਥਕ ਹਿੱਤਾਂ ਲਈ ਵੱਡੇ ਕਾਰਜ ਕੀਤੇ ਤੇ ਬਹੁਤ ਮੱਲਾਂ ਮਾਰੀਆਂ।

ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦਾ ਪਿਛੋਕੜ ਗੁਰੂ ਸਾਹਿਬਾਨ ਸਮੇਂ ਤੋਂ ਪਿਤਾ-ਪੁਰਖੀ ਗੁਰੂ ਜੀ ਦੇ ਅਨਿੰਨ ਸਿੱਖਾਂ ਵਿਚੋਂ ਹੈ। ਆਪ ਜੀ ਦੇ ਦਾਦਾ ਸਰਦਾਰ ਹਰਿਦਾਸ ਸਿੰਘ ਜੀ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੀ ਹਜ਼ੂਰੀ ਵਿਚ ਰਹੇ। ਪੰਥ ਪ੍ਰਕਾਸ਼ ਦੇ ਕਰਤਾ ਗਿਆਨੀ ਗਿਆਨ ਸਿੰਘ ਲਿਖਦੇ ਹਨ-

*'ਇਨਕਾ ਬੜਾ ਸਿੰਘ ਹਰਿਦਾਸ। ਰਹਯੋ ਗੁਰੂ ਗੋਬਿੰਦ ਸਿੰਘ ਪਾਸ।*
*ਮਨ ਤਨ ਧਨ ਕਰ ਸੇਵ ਕਮਾਈ। ਗੁਰ ਵਰ ਦੀਨੋ ਰਾਜ ਲੁਭਾਈ।*
*ਸਿੰਘ ਭਗਵਾਨ ਤਾਹਿ ਸੁਣ ਭਯੋ। ਅਬਚਲ ਨਗਰ ਗੁਰੂ ਸੰਗ ਗਯੋ।'*

ਗਿਆਨੀ ਗਿਆਨ ਸਿੰਘ ਰਚਿਤ 'ਰਾਜ ਖ਼ਾਲਸਾ' ਅਨੁਸਾਰ 'ਸਰਦਾਰ ਹਰਿਦਾਸ ਸਿੰਘ ਜੀ ਬਾਬਾ ਬੰਦਾ ਸਿੰਘ ਜੀ ਬਹਦਾਰ ਦੇ ਸਮੇਂ ਬਜਵਾੜੇ ਦੀ ਜੰਗ ਵਿਚ ਸ਼ਹੀਦ ਹੋਏ। ਸਰਦਾਰ ਹਰਿਦਾਸ ਸਿੰਘ ਦੀ ਤਰ੍ਹਾਂ ਇਨ੍ਹਾਂ ਦੇ ਸਪੁੱਤਰ ਗਿਆਨੀ ਭਗਵਾਨ ਸਿੰਘ ਵੀ ਬੜੇ ਬਲਵਾਨ ਤੇ ਕੌਮੀ ਪਿਆਰ ਵਾਲੇ ਸਨ। ਇਨ੍ਹਾਂ ਨੇ ਵੀ ਅਨੇਕਾਂ ਜੰਗਾਂ ਵਿਚ ਭਾਗ ਲਿਆ।' ਪ੍ਰੋ. ਗੁਰਨਾਮ ਸਿੰਘ ਰਾਏ ਲਿਖਦੇ ਹਨ ਕਿ 'ਜਦੋਂ ਨਾਦਰ ਸ਼ਾਹ ਨੇ ਭਾਰਤ 'ਤੇ ਹਮਲਾ ਕੀਤਾ ਤਾਂ ਗਿਆਨੀ ਭਗਵਾਨ ਸਿੰਘ ਜੀ ਸੂਬਾ ਲਾਹੌਰ ਵਲੋਂ ਲੜੇ। ਇਨ੍ਹਾਂ ਦੇ ਨਾਲ ਲਗਭਗ ੧੬-੧੭ ਸਾਲ ਦੀ ਉਮਰ ਵਿਚ ਜੱਸਾ ਸਿੰਘ ਵੀ ਇਸ ਜੰਗ ਵਿਚ ਸ਼ਾਮਲ ਸਨ।' ਦੀਵਾਨ ਕੌੜਾ ਮੱਲ ਦੀ ਪ੍ਰੇਰਨਾ ਨਾਲ ਖ਼ਾਲਸਾ ਦਲ ਨੇ ਗੁਰਮਤਾ ਸੋਧ ਕੇ ਗਿਆਨੀ ਭਗਵਾਨ ਸਿੰਘ ਜੀ ਦੀ ਕਮਾਨ ਹੇਠ ਖਾਨ ਬਹਾਦਰ ਜ਼ਕਰੀਆ ਖਾਨ ਦੀ ਮੱਦਦ ਕੀਤੀ। ਲਾਹੌਰ ਦੀ ਇਸ ਲੜਾਈ ਵਿਚ ਗਿਆਨੀ ਭਗਵਾਨ ਸਿੰਘ ਜੀ ਸ਼ਹੀਦ ਹੋ ਗਏ ਸਨ। ਇਸ ਤਰ੍ਹਾਂ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦਾ ਪਰਿਵਾਰਕ ਪਿਛੋਕੜ ਕੁਰਬਾਨੀਆਂ ਵਾਲਾ ਸੀ। ਇਨ੍ਹਾਂ ਗੱਲਾਂ ਦਾ ਜੱਸਾ ਸਿੰਘ ਦੇ ਜੀਵਨ ਵਿਚ ਅਸਰ ਹੋਣਾ ਸੁਭਾਵਿਕ ਸੀ।

ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਸਿੱਖ ਮਿਸਲਾਂ ਸਮੇਂ ਉੱਘੇ ਸਰਦਾਰਾਂ ਵਿਚੋਂ ਸਨ। ਪਰ ਕੁਝ ਆਪਸੀ ਮਤਭੇਦਾਂ ਕਾਰਨ ਕੁਝ ਸਮੇਂ ਲਈ ਸ੍ਰੀ ਅੰਮ੍ਰਿਤਸਰ ਸਾਹਿਬ ਛੱਡ ਕੇ ਚਲੇ ਗਏ ਸਨ। ਜਦੋਂ ਜਲੰਧਰ ਦੇ ਫ਼ੌਜਦਾਰ ਅਦੀਨਾ ਬੇਗ ਨੇ ਮੀਰ ਮਨੂੰ ਦੇ ਸਖ਼ਤ ਹੁਕਮ ਅਨੁਸਾਰ ਸ੍ਰੀ ਅੰਮ੍ਰਿਤਸਰ ਸਾਹਿਬ 'ਤੇ ਕਬਜ਼ਾ ਕਰਨ ਲਈ ਫੌਜ਼ਾਂ ਚਾੜ੍ਹ ਦਿੱਤੀਆਂ ਅਤੇ ਆ ਘੇਰਾ ਪਾਇਆ। ਅੰਮ੍ਰਿਤਸਰ ਵਿਚ ਹਾਜ਼ਰ ਸਿੱਖਾਂ ਨੇ ਕਿਲ੍ਹਾ

ਰਾਮਰੌਣੀ ਵਿਚ ਜਾ ਸ਼ਰਨ ਲਈ। ਇਤਿਹਾਸ ਵਿਚ ਜ਼ਿਕਰ ਮਿਲਦਾ ਹੈ ਕਿ ਇਨ੍ਹਾਂ ਨੇ ਕਾਫ਼ੀ ਸਮਾਂ ਕਿਲ੍ਹਾ ਰਾਮਰੌਣੀ ਨੂੰ ਘੇਰਾ ਪਾਈ ਰੱਖਿਆ। ਇਸ ਵਿਚ ਪੰਜ ਸੌ ਤੋਂ ਵਧੇਰੇ ਸਿੱਖ ਮੌਜੂਦ ਸਨ। ਕਿਲ੍ਹੇ ਅੰਦਰ ਖਾਣ-ਪੀਣ ਦੀਆਂ ਵਸਤਾਂ ਵੀ ਖ਼ਤਮ ਹੋਣ ਲੱਗੀਆਂ ਤੇ ਬਹੁਤ ਸਾਰੇ ਸਿੱਖ ਮਰਨ ਲੱਗੇ। ਇਧਰ ਉਨ੍ਹਾਂ ਨੂੰ ਪਤਾ ਲੱਗਾ ਕਿ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਵੀ ਦੁਸ਼ਮਣ ਫ਼ੌਜ਼ਾਂ ਵਿਚ ਸ਼ਾਮਲ ਹੈ। ਉਧਰ ਸਰਦਾਰ ਜੱਸਾ ਸਿੰਘ ਜੀ ਤੋਂ ਵੀ ਆਪਣੇ ਗੁਰਭਾਈ ਸਿੱਖਾਂ ਦੀ ਇਹ ਹਾਲਤ ਦੇਖੀ ਨਾ ਗਈ ਤੇ ਉਨ੍ਹਾਂ ਦਾ ਖ਼ੂਨ ਖੌਲ੍ਹ ਉਠਿਆ। ਸ. ਜੱਸਾ ਸਿੰਘ ਜੀ ਨੇ ਇਕ ਤੀਰ ਨਾਲ ਕਿਲ੍ਹੇ ਅੰਦਰ ਚਿੱਠੀ ਭੇਜ ਕੇ ਕਿਲ੍ਹੇ ਅੰਦਰ ਦਲ ਖ਼ਾਲਸਾ ਵਿਚ ਸ਼ਾਮਲ ਹੋਣ ਦੀ ਆਗਿਆ ਮੰਗੀ। ਕਿਲ੍ਹੇ ਅੰਦਰ ਸ਼ਾਮਲ ਮੁਖੀ ਸਿੱਖਾਂ ਨੇ ਵੀ ਇਨ੍ਹਾਂ ਨੂੰ ਆਪਣੇ ਨਾਲ ਮਿਲਾਉਣ ਦੀ ਇੱਛਾ ਪ੍ਰਗਟ ਕੀਤੀ ਤੇ ਇਸ ਤਰ੍ਹਾਂ ਇਨ੍ਹਾਂ ਦੀ ਰਜ਼ਾਮੰਦੀ ਹੋ ਗਈ। ਅਗਲੇ ਦਿਨ ਰਾਤ ਨੂੰ ਸਰਦਾਰ ਜੱਸਾ ਸਿੰਘ ਅਦੀਨਾ ਬੇਗ ਦੀਆਂ ਫ਼ੌਜਾਂ ਵਿਚੋਂ ਨਿਕਲ ਕੇ ਘਿਰੇ ਹੋਏ ਕਿਲ੍ਹੇ ਵਿਚ ਜਾ ਪਹੁੰਚੇ। ਜਦੋਂ ਅਦੀਨਾ ਬੇਗ ਦੀਆਂ ਫ਼ੌਜਾਂ ਨੂੰ ਇਸ ਮਹਾਨ ਜਰਨੈਲ ਤੇ ਉਸ ਦੇ ਸਾਥੀ ਸਿੱਖਾਂ ਦਾ ਫ਼ੌਜ ਛੱਡ ਕੇ ਕਿਲ੍ਹੇ ਵਿਚ ਜਾਣ ਬਾਰੇ ਪਤਾ ਲੱਗਿਆ, ਤਾਂ ਉਨ੍ਹਾਂ ਦੇ ਹੌਂਸਲੇ ਟੁੱਟ ਗਏ। ਦੂਜੇ ਪਾਸੇ ਕਿਲ੍ਹੇ ਅੰਦਰ ਮੌਜੂਦ ਸਿੱਖਾਂ ਦੇ ਹੌਂਸਲੇ ਹੋਰ ਬੁਲੰਦ ਹੋ ਗਏ। ਇਸ ਘਟਨਾ ਦੀਆਂ ਖਬਰਾਂ ਸੂਬਾ ਲਾਹੌਰ ਕੋਲ ਵੀ ਪੁੱਜ ਗਈਆਂ।

ਪ੍ਰੋ. ਗੁਰਨਾਮ ਸਿੰਘ ਰਾਏ ਲਿਖਦੇ ਹਨ ਕਿ 'ਇਸ ਤਰ੍ਹਾਂ ਦੀ ਸਥਿਤੀ ਨੂੰ ਸਾਹਮਣੇ ਰੱਖ ਕੇ ਦੀਵਾਨ ਕੌੜਾ ਮੱਲ ਨੇ ਮੀਰ ਮਨੂੰ ਨੂੰ ਸਿੱਖਾਂ ਨਾਲ ਨਰਮੀ ਦੀ ਨੀਤੀ ਅਪਣਾਉਣ ਲਈ ਸੁਝਾਅ ਦਿੱਤਾ। ਮੀਰ ਮਨੂੰ ਦੇ ਗੱਲ ਖਾਨੇ ਪੈ ਗਈ। ਉਸ ਨੇ ਕੌੜਾ ਮੱਲ ਦਾ ਆਖਾ ਮੰਨ ਕੇ ਸਿੱਖਾਂ ਦੇ ਕਿਲ੍ਹੇ 'ਰਾਮਰੌਣੀ' ਦਾ ਘੇਰਾ ਚੁੱਕਾ ਲਿਆ ਅਤੇ ਸਿੱਖਾਂ ਦੇ ਬਾਰਾਂ ਪਿੰਡਾਂ ਦੀ ਪਹਿਲੀ ਗੁਰੂ ਚੱਕ ਦੀ ਜ਼ਬਤ ਹੋਈ ਜਾਗੀਰ ਵੀ ਬਹਾਲ ਕਰ ਦਿੱਤੀ ਅਤੇ ਪੱਟੀ ਪਰਗਣੇ ਦੀ ਆਮਦਨੀ ਦਾ ਚੌਥਾ ਹਿੱਸਾ ਸਿੱਖਾਂ ਦੇ 'ਦਲ ਖ਼ਾਲਸਾ' ਨੂੰ ਜਾਗੀਰ ਵਜੋਂ ਦੇ ਕੇ ਸਿੱਖਾਂ ਨਾਲ ਸੁਲ੍ਹਾ ਕਰ ਲਈ। ਇਹ ਸੁਲ੍ਹਾ ਕਰਵਾ ਦੇਣ ਦਾ ਸਿਹਰਾ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਜੀ ਦੇ ਸਿਰ ਜਾਂਦਾ ਹੈ।' ਅਜਿਹੇ ਬਿਖੜੇ ਸਮੇਂ ਵਿਚ ਸਰਦਾਰ ਜੱਸਾ ਸਿੰਘ ਜੀ ਨੇ ਪੰਥਕ ਹਿਤੈਸ਼ੀ ਹੋਣ ਦਾ ਸਬੂਤ ਦਿੱਤਾ। ਆਪ ਜੀ ਜਿੱਥੇ ਇਕ ਆਦਰਸ਼ਕ ਸਿੱਖ ਦੇ ਤੌਰ 'ਤੇ ਆਪਣੇ ਆਚਰਣ ਵਿਚ ਬੜੇ ਦ੍ਰਿੜ੍ਹ ਵਿਸ਼ਵਾਸ਼ੀ ਸਨ, ਉੱਥੇ ਆਪਣੇ ਸਿੱਖੀ ਸਿਦਕ ਪੁਗਾਉਣ ਲਈ ਅਮਲੀ ਕਾਰਜਾਂ ਵਿਚ ਵੀ ਪੂਰੇ ਸਨ। ਇਤਿਹਾਸ ਵਿਚ ਜ਼ਿਕਰ ਮਿਲਦਾ ਹੈ ਕਿ ਆਪ ਦੀਨ-ਦੁਖੀਆਂ, ਗਰੀਬਾਂ ਤੇ ਨਿਆਸਰਿਆਂ ਦੀ ਇੱਜ਼ਤ ਦੇ ਪਹਿਰੇਦਾਰ ਸਨ। ਇੱਕ ਵਾਰ ਜਦੋਂ ਹਿਸਾਰ ਦੇ ਗਵਰਨਰ ਨੇ ਇਕ ਗਰੀਬ ਬ੍ਰਾਹਮਣ ਦੀਆਂ ਦੋ ਮੁਟਿਆਰ ਧੀਆਂ ਜ਼ਬਰਦਸ਼ਤੀ ਚੁੱਕ ਲਈਆਂ ਤਾਂ ਉਸ ਬ੍ਰਾਹਮਣ ਨੇ ਜੱਸਾ ਸਿੰਘ ਰਾਮਗੜ੍ਹੀਆ ਪਾਸ ਬੇਨਤੀ ਕੀਤੀ। ਬ੍ਰਾਹਮਣ ਦੀ ਬੇਨਤੀ ਕਰਨ 'ਤੇ ਸਰਦਾਰ ਜੱਸਾ ਸਿੰਘ ਨੇ ਉਸ ਗਵਰਨਰ ਵਿਰੁੱਧ ਧਾਵਾ ਬੋਲ ਦਿੱਤਾ। ਇਸ ਨੂੰ ਸਖ਼ਤ ਸਜ਼ਾ ਦਿੱਤੀ ਤੇ ਦੋਵੇਂ ਲੜਕੀਆਂ ਵਾਪਸ ਲਿਆ ਕੇ ਬ੍ਰਾਹਮਣ ਦੇ ਸਪੁਰਦ ਕੀਤੀਆਂ। ਸਰਦਾਰ ਜੱਸਾ ਸਿੰਘ ਨੇ ਉਨ੍ਹਾਂ ਲੜਕੀਆਂ ਨੂੰ ਆਪਣੀਆਂ ਧੀਆਂ ਜਾਣ ਕੇ ਸ਼ਗਨ ਵੀ ਦਿੱਤਾ ਤੇ ਲੜਕੀਆਂ ਦੇ ਪਰਿਵਾਰ ਪਵਿੱਤਰ ਜਾਣ ਕੇ ਅਪਣਾਉਣ ਦੀ ਹਦਾਇਤ ਕੀਤੀ।

ਉਨ੍ਹਾਂ ਲੜਕੀਆਂ ਨੂੰ ਆਪਣੀਆਂ ਧੀਆਂ ਜਾਣ ਕੇ ਸ਼ਗਨ ਵੀ ਦਿੱਤਾ ਤੇ ਲੜਕੀਆਂ ਦੇ ਪਰਿਵਾਰ ਹਦਾਇਤ ਕੀਤੀ ਕਿ ਲੜਕੀਆਂ ਨੂੰ ਪਵਿੱਤਰ ਜਾਣ ਕੇ ਅਪਣਾਉਣ।

ਐਸੇ ਮਹਾਨ ਸੂਰਬੀਰ ਜੋਧੇ ਦੀ ਤਿੰਨ ਸੌ ਸਾਲਾ ਜਨਮ ਸ਼ਤਾਬਦੀ ਮਨਾਈ ਜਾ ਰਹੀ ਹੈ। ਉਨ੍ਹਾਂ ਦੁਆਰਾ ਕੀਤੀਆਂ ਸੇਵਾਵਾਂ, ਪੰਥਕ ਯੋਗਦਾਨ ਤੇ ਯਾਦਾਂ ਨੂੰ ਤਾਜ਼ਾ ਕਰਕੇ ਉਨ੍ਹਾਂ ਦੀ ਪਵਿੱਤਰ ਕੁਰਬਾਨੀ ਤੇ ਸ਼ਾਨਦਾਰ ਇਤਿਹਾਸ ਤੋਂ ਪ੍ਰੇਰਨਾ ਲੈ ਕੇ ਭਵਿੱਖ ਵਿਚ ਕੌਮੀ ਹੀਰਿਆਂ ਦੀਆਂ ਰਵਾਇਤਾਂ ਨੂੰ ਕਾਇਮ ਰੱਖਿਆ ਜਾ ਸਕਦਾ ਹੈ। ■

# ਆਉ ਢਾਡੀ ਕਵੀਸ਼ਰ ਪਰੰਪਰਾ ਨੂੰ ਸਾਂਭੀਏ

***ਡਾ.ਜਸਵੰਤ ਸਿੰਘ**

ਸ੍ਰੀ ਗੁਰੂ ਨਾਨਕ ਦੇਵ ਜੀ ਤੋਂ ਸਿੱਖ ਪੰਥ ਦਾ ਆਗ਼ਾਜ਼ ਹੋਇਆ ਆਪ ਜੀ ਨੇ ਸਮੁੱਚੀ ਲੋਕਾਈ ਨੂੰ ਸਿੱਧੇ ਰਸਤੇ ਤੇ ਪਾਉਣ ਲਈ ਦੁਨੀਆਂ ਦੇ ਵੱਖ ਵੱਖ ਕੋਨਿਆ ਵਿਚ ਉਸ ਸਮੇਂ ਦੇ ਪ੍ਰਮੁੱਖ ਸਾਰੇ ਧਰਮਾਂ ਦੇ ਕੇਂਦਰੀ ਸਥਾਨਾਂ ਤੇ ਜਾ ਕੇ ਇੱਕ ਪ੍ਰਮੇਸ਼ਰ ਨਾਲ ਜੁੜਨ ਦੀ ਤਾਕੀਦ ਕੀਤੀ ਜਿਸ ਨੂੰ ਭਾਈ ਗੁਰਦਾਸ ਜੀ ਨੇ 'ਚੜ੍ਹਿਆ ਸੋਧਣਿ ਧਰਤਿ ਲੁਕਾਈ' ਤਹਿਤ ਬਿਆਨ ਕੀਤਾ ਹੈ।ਗੁਰੂ ਨਾਨਕ ਸਾਹਿਬ ਦੁਆਰਾ ਸਥਾਪਿਤ ਇਸ ਨਿਰਾਲੇ ਪੰਥ ਨੂੰ ਉਨ੍ਹਾਂ ਤੋਂ ਬਾਅਦ ਨੌ ਉਤਰਾਧਿਕਾਰੀ ਗੁਰੂ ਸਾਹਿਬਾਨ ਨੇ ਅੱਗੇ ਤੋਰਿਆ ਜਿਸ ਵਿਚ ਸੰਗਤ, ਪੰਗਤ, ਸਮਾਜਿਕ ਕੁਰੀਤੀਆਂ ਦਾ ਵਿਰੋਧ, ਰਾਜਨੀਤਿਕ ਭ੍ਰਿਸ਼ਟਾਚਾਰ ਦਾ ਵਿਰੋਧ, ਭਗਤੀ ਨਾਲ ਸ਼ਕਤੀ ਦਾ ਸੁਮੇਲ ਆਦਿ ਰਾਹੀਂ ਮਨੁੱਖਤਾ ਨੂੰ ਉੱਚ ਆਦਰਸ਼ਾਂ ਵਿਚ ਜੀਊਣ ਦਾ ਢੰਗ ਸਿਖਾਇਆ।ਕਈ ਨਵੇਂ ਨਗਰ ਵਸਾਏ ਗਏ, ਸਿੱਖਾਂ ਵਿਚ ਕਿਰਤ ਦੇ ਵਿਕਾਸ ਲਈ ਦੂਰ-ਦੁਰਾਡੇ ਵਪਾਰ ਕਰਨ ਨੂੰ ਉਤਸ਼ਾਹਿਤ ਕੀਤਾ ਗਿਆ।ਚੌਥੇ ਪਤਾਸ਼ਾਹ ਜੀ ਵੱਲੋਂ ਅੰਮ੍ਰਿਤਸਰ ਸ਼ਹਿਰ ਵਸਾਉਣਾ ਸਿੱਖ ਸੱਭਿਅਤਾ ਦੇ ਵਿਕਾਸ ਦਾ ਪ੍ਰਾਰੰਭ ਕਰਨਾ ਸੀ।ਪੰਜਵੇਂ ਪਾਤਸ਼ਾਹ ਜੀ ਨੇ ਆਦਿ ਗ੍ਰੰਥ ਦੀ ਸੰਪਾਦਨਾ ਕਰਕੇ ਵੱਖ-ਵੱਖ ਜ਼ਾਤਾਂ, ਬੋਲੀਆਂ, ਖੇਤਰਾਂ ਨੂੰ ਇਕਸੁਰਤਾ ਪ੍ਰਦਾਨ ਕਰਦਿਆਂ ਸਮੁੱਚੀ ਲੋਕਾਈ ਦੇ ਤਾਰਨਹਾਰ ਬਣਾਇਆ।ਉਧਰ ਹਿੰਦੋਸਤਾਨ ਦੇ ਤਖ਼ਤ ਤੇ ਅਕਬਰ ਤੋਂ ਬਾਅਦ ਜਹਾਂਗੀਰ ਬਾਦਸ਼ਾਹ ਬਣਿਆ ਜੋ ਕਿ ਅਕਬਰ ਦੇ ਸੁਭਾਅ ਦੇ ਉਲਟ ਬਹੁਤ ਮੁਤੱਸਬੀ ਅਤੇ ਕੱਟੜ ਸੀ।ਉਸ ਨੇ ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸਮੇਂ ਸਿੱਖ ਪੰਥ ਦੇ ਵੱਧ ਰਹੇ ਪ੍ਰਚਾਰ-ਪ੍ਰਸਾਰ ਨੂੰ ਰੋਕਣ ਲਈ ਗੁਰੂ ਸਾਹਿਬ ਨੂੰ ਝੂਠੇ ਦੋਸ਼ ਲਗਾ ਕੇ ਸ਼ਹੀਦ ਕਰਵਾਇਆ।ਪੰਜਵੇਂ ਪਾਤਸ਼ਾਹ ਜੀ ਦੀ ਸ਼ਹਾਦਤ ਤੋਂ ਬਾਅਦ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਨੇ ਸਿੱਖ ਪੰਥ ਵਿਚ ਭਗਤੀ ਨਾਲ ਸ਼ਕਤੀ ਦਾ ਪ੍ਰਵੇਸ਼ ਕਰਵਾਇਆ।ਪਹਿਲੀਆਂ ਪੰਜ ਪਤਾਸ਼ਾਹੀਆਂ ਨੇ ਸਿੱਖ ਪੰਥ ਦਾ ਪ੍ਰਚਾਰ ਸ਼ਾਂਤ ਮਈ ਤਰੀਕੇ ਨਾਲ ਕੀਤਾ ਪਰੰਤੂ ਸ੍ਰੀ ਗੁਰੂ ਨਾਨਕ ਸਾਹਿਬ ਦੁਆਰਾ ਲਗਾਏ ਮਨੁੱਖਤਾ ਦੇ ਭਲੇ ਵਾਲੇ ਇਸ ਬੂਟੇ ਨੂੰ ਜ਼ਾਲਮ ਰਾਜਿਆਂ ਰੂਪੀ ਜਾਨਵਰਾਂ ਤੋਂ ਬਚਾਉਣ ਲਈ ਵਾੜ ਦੀ ਵੀ ਜ਼ਰੂਰਤ ਸੀ।ਦਇਆ, ਧਰਮ, ਸੱਚ ਦੀ ਰੱਖਿਆ ਲਈ ਭਗਤੀ ਨਾਲ ਸ਼ਕਤੀ ਦੀ ਲੋੜ ਸੀ, ਸੰਤ ਨੂੰ ਸਿਪਾਹੀ ਬਣਾਉਣ ਦੀ ਵੀ ਲੋੜ ਸੀ ਜਿਸ ਨੂੰ ਦੇਖਦਿਆਂ ਛੇਵੇਂ ਪਾਤਸ਼ਾਹ ਜੀ ਨੂੰ ਗੁਰਿਆਈ ਦਾ ਤਿਲਕ ਲਗਾਉਂਦਿਆਂ ਬਾਬਾ ਬੁੱਢਾ ਜੀ ਨੇ ਦੋ ਤਲਵਾਰਾਂ ਧਾਰਨ ਕਰਵਾਈਆਂ ਇਕ ਤਲਵਾਰ ਦੁਨਿਆਵੀਂ ਤੇ ਦੂਜੀ ਧਰਮ ਦੀ ਰੱਖਿਆ ਲਈ।ਜਹਾਂਗੀਰ ਨੇ ਤਖ਼ਤ 'ਤੇ ਬੈਠਦਿਆਂ ਹੀ ਮੁਸਲਮਾਨਾਂ ਤੋਂ ਬਿਨਾਂ ਦੂਜੀਆਂ ਕੋਮਾਂ ਨੂੰ ਗੁਲਾਮੀ ਦਾ ਅਹਿਸਾਸ ਕਰਵਾਉਣ ਲਈ ਉਸ ਨੇ ਹੁਕਮ ਦਿੱਤਾ ਕਿ ਕੋਈ ਵੀ ਜ਼ਮੀਨ ਤੋਂ ਦੋ ਫ਼ੁੱਟ ਉੱਚਾ ਥੜਾ ਬਣਾ ਕੇ ਕੋਈ ਨਹੀਂ ਬੈਠੇਗਾ, ਘੋੜੇ ਦੀ ਸਵਾਰੀ ਨਹੀਂ ਕਰੇਗਾ, ਘਰ ਵਿਚ ਸ਼ਸਤਰ ਨਹੀਂ ਰੱਖੇਗਾ, ਸਿਰ ਤੇ ਦਸਤਾਰ ਨਹੀਂ ਬੰਨ੍ਹੇਗਾ।ਛੇਵੇਂ ਪਾਤਸ਼ਾਹ ਜੀ ਨੇ ਇਨ੍ਹਾਂ ਹੁਕਮਾਂ ਦੇ ਉਲਟ ਦਿੱਲੀ ਦੇ ਸ਼ਾਹੀ ਤਖ਼ਤ ਤੋਂ ਉੱਚਾ ਅਕਾਲ ਦਾ ਤਖ਼ਤ ਬਣਾਇਆ ਜਿਸ ਨੂੰ ਕਿਸੇ ਰਾਜ ਮਿਸਤਰੀ ਤੋਂ ਨਾ ਬਣਵਾ ਕੇ ਖ਼ੁਦ ਆਪ, ਬਾਬਾ ਬੁੱਢਾ ਜੀ ਅਤੇ ਭਾਈ ਗੁਰਦਾਸ ਜੀ ਨੇ ਤਾਮੀਰ ਕੀਤਾ ਜਿਸ ਦਾ ਜ਼ਿਕਰ ਗੁਰ

**ਪ੍ਰਿੰਸੀਪਲ, ਗਿਆਨੀ ਸੋਹਣ ਸਿੰਘ ਸੀਤਲ ਢਾਡੀ/ਕਵੀਸ਼ਰ ਗੁਰਮਤਿ ਮਿਸ਼ਨਰੀ ਕਾਲਜ, ਗੁਰੂ ਕੀ ਵਡਾਲੀ, ਛੇਹਰਟਾ, ਸ੍ਰੀ ਅੰਮ੍ਰਿਤਸਰ ਸਾਹਿਬ। ਮੋ:- ੯੪੬੩੦-੯੪੦੧੭*

ਬਿਲਾਸ ਪਾਤਸ਼ਾਹੀ ਛੇਵੀਂ ਵਿਚ ਇਸ ਪ੍ਰਕਾਰ ਆਇਆ ਹੈ *'ਕਿਸੀ ਰਾਜ ਨਹ ਹਾਥ ਲਗਾਇਉ।ਬੁੱਢਾ ਔਰ ਗੁਰਦਾਸ ਬਣਾਇਉ'*। ਛੇਵੇਂ ਪਾਤਸ਼ਾਹ ਜੀ ਨੇ ਸਿੱਖਾਂ ਨੂੰ ਹੁਕਮ ਦਿੱਤਾ ਕਿ ਉਹ ਆਪਣੇ ਸੀਸ ਤੇ ਦੋਹਰੇ ਦਸਤਾਰੇ ਸਜਾਉਣ, ਗਾਤਰੇ ਵੱਡੀ ਕਿਰਪਾਨ ਧਾਰਨ ਕਰਨ, ਸਿੱਖਾਂ ਨੂੰ ਸ਼ਸਤਰ ਕਲਾ ਵਿਚ ਨਿਪੁੰਨ ਕਰਨ ਲਈ ਗਤਕੇ ਦੀ ਸਿਖਲਾਈ ਸ਼ੁਰੂ ਕਰਵਾਈ, ਸਿੱਖਾਂ ਨੂੰ ਚੰਗੀ ਨਸਲ ਦੇ ਘੋੜੇ, ਚੰਗੇ ਸ਼ਸਤਰ ਕੋਲ ਰੱਖਣ ਅਤੇ ਭੇਟਾ ਕਰਨ ਦਾ ਹੁਕਮ ਦਿੱਤਾ।ਗੁਰੂ ਸਾਹਿਬ ਨੇ ਸ਼ਿਕਾਰ ਖੇਡਣਾ ਸ਼ੁਰੂ ਕੀਤਾ, ਸ਼ਾਹੀ ਲਿਬਾਸ ਧਾਰਨ ਕੀਤਾ, ਸਿੱਖਾਂ ਨੇ ਗੁਰੂ ਸਾਹਿਬ ਨੂੰ 'ਸੱਚਾ ਪਾਤਸ਼ਾਹ' ਲਕਬ ਨਾਲ ਸੰਬੋਧਿਤ ਕਰਨਾ ਸ਼ੁਰੂ ਕੀਤਾ।ਸਿੱਖਾਂ ਵਿਚ ਬੀਰ ਰਸ ਪੈਦਾ ਕਰਨ ਲਈ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਸੁਰ ਸਿੰਘ ਦੇ ਰਹਿਣ ਵਾਲੇ ਭਾਈ ਨੱਥ ਮਲ ਤੇ ਭਾਈ ਅਬਦੁਲਾ ਜੀ ਨੂੰ ਨਿਯੁਕਤ ਕੀਤਾ ਜੋ ਪੁਰਾਤਨ ਯੋਧਿਆਂ ਦੀਆਂ ਵਾਰਾਂ ਗਾ ਕੇ ਜਿੱਥੇ ਸਿੱਖਾਂ ਵਿਚ ਜੋਸ਼ ਪੈਦਾ ਕਰਦੇ ਸਨ ਉੱਥੇ ਉਨ੍ਹਾਂ ਨੇ ਛੇਵੇਂ ਪਾਤਸ਼ਾਹ ਦੀ ਉਸਤਤ ਵਿਚ ਵੀ ਕੁਝ ਵਾਰਾਂ ਲਿਖੀਆਂ ਅਤੇ ਗਾਈਆਂ।

*'ਦੋ ਤਲਵਾਰੀਂ ਬੱਧੀਆਂ, ਇਕ ਮੀਰੀ ਦੀ ਇਕ ਪੀਰਿ ਦੀ।*
*ਇਕ ਅਜ਼ਮਤ ਦੀ, ਇਕ ਰਾਜ ਦੀ, ਇਕ ਰਾਖੀ ਕਰੇ ਵਜ਼ੀਰ ਦੀ।*
*ਹਿੰਮਤ ਬਾਹਾਂ ਕੋਟਗੜ੍ਹ, ਦਰਵਾਜ਼ਾ ਬਲਖ ਬਖੀਰ ਦੀ।*
*ਨਾਲ ਸਿਪਾਹੀ ਨੀਲ ਨਲ, ਮਾਰ ਦੁਸ਼ਟਾਂ ਕਰੇ ਤਗੀਰ ਜੀ।*
*ਪੱਗ ਤੇਰੀ, ਕੀ ਜਹਾਂਗੀਰ ਦੀ?'*

ਛੇਵੇਂ ਪਾਤਸ਼ਾਹ ਜੀ ਦੁਆਰਾ ਸਥਾਪਿਤ ਢਾਡੀ ਕਲਾ ਨੇ ਸਿੱਖਾਂ ਵਿਚ ਜੰਗਾਂ ਯੁੱਧਾਂ ਲਈ ਐਸਾ ਉਤਸ਼ਾਹ ਪੈਦਾ ਕੀਤਾ ਜਿਸ ਦੀ ਉਦਾਹਰਨ ਗੁਰੂ ਜੀ ਨੇ ਮੁਗਲਾਂ ਨਾਲ ਹੋਈਆਂ ਚਾਰ ਜੰਗਾਂ ਵਿਚ ਆਪਣਾ ਲੋਹਾ ਮਨਵਾ ਕੇ ਪੇਸ਼ ਕੀਤੀ।ਗੁਰੂ ਕਾਲ ਸਮੇਂ ਇਸ ਪ੍ਰੰਪਰਾ ਨੇ ਦਸਵੇਂ ਪਾਤਸ਼ਾਹ ਜੀ ਤੱਕ ਪੂਰੇ ਜਾਹੋ ਜਲਾਲ ਵਿਚ ਸਿੱਖ ਸੰਗਤਾਂ ਨੂੰ ਬੀਰ ਰਸ ਵਿਚ ਲਬਰੇਜ਼ ਕੀਤਾ।ਇਸੇ ਤਰ੍ਹਾਂ ਬਾਬਾ ਬੰਦਾ ਸਿੰਘ ਬਹਾਦਰ ਤੋਂ ਲੈ ਕੇ ਮਿਸਲਾਂ ਦੇ ਸਮੇਂ ਤੱਕ ਇਨ੍ਹਾਂ ਦੋਹਾਂ ਕਲਾਵਾਂ ਰਾਹੀਂ ਸਿੱਖਾਂ ਵਿਚ ਜੰਗਜੂ ਭਾਵਨਾ ਦਾ ਸੰਚਾਰ ਹੁੰਦਾ ਰਿਹਾ।ਮਹਾਰਾਜਾ ਰਣਜੀਤ ਸਿੰਘ ਦੇ ਸ਼ਾਸ਼ਨ ਕਾਲ ਸਮੇਂ ਵੀ ਢਾਡੀ ਅਤੇ ਕਵੀਸ਼ਰ ਪਰੰਪਰਾ ਆਪਣਾ ਬਣਦਾ ਰੋਲ ਨਿਭਾਉਂਦੀਆਂ ਰਹੀਆਂ।ਵੀਹਵੀਂ ਸਦੀ ਦੇ ਆਰੰਭ ਵਿਚ ਕਈ ਪ੍ਰਮੁੱਖ ਢਾਡੀ ਜਥਿਆਂ ਦਾ ਨਾਮ ਆਉਂਦਾ ਹੈ ਜਿਨ੍ਹਾਂ ਸਿੰਘ ਸਭਾ ਲਹਿਰ, ਗੁਰਦੁਆਰਾ ਸੁਧਾਰ ਲਹਿਰ ਵਿਚ ਆਪਣਾ ਬਣਦਾ ਯੋਗਦਾਨ ਪਾਇਆ ਪਰ ਇਨ੍ਹਾਂ ਵਿਚੋਂ ਗਿਆਨੀ ਸੋਹਣ ਸਿੰਘ ਸੀਤਲ ਜੀ ਦਾ ਆਪਣਾ ਨਿਵੇਕਲਾ ਸਥਾਨ ਹੈ ਜਿਨ੍ਹਾਂ ਨੇ ਅਪਣਾ ਸਮੁੱਚਾ ਜੀਵਨ ਢਾਡੀ ਕਲਾ ਨੂੰ ਸਮਰਪਿਤ ਕੀਤਾ ਜਿਸ ਕਾਰਨ ਉਨ੍ਹਾਂ ਨੂੰ ਢਾਡੀਆਂ ਦਾ ਪਿਤਾਮਾ ਕਿਹਾ ਜਾਂਦਾ ਹੈ।ਉਨ੍ਹਾਂ ਨੇ ਸਿੱਖ ਇਤਿਹਾਸ ਨੂੰ ਕੇਵਲ ਗਾਇਆ ਹੀ ਨਹੀਂ ਸਗੋਂ ਲਿਖਿਆ ਵੀ।ਅਜੋਕੇ ਜ਼ਿਆਦਾਤਰ ਢਾਡੀ ਉਨ੍ਹਾਂ ਦੀਆਂ ਰਚਨਾਵਾਂ ਨੂੰ ਹੀ ਗਾਉਂਦੇ ਹਨ।ਆਪ ਜੀ ਨੇ ਸਿੱਖ ਇਤਿਹਾਸ ਨਾਲ ਸਬੰਧਤ ਲਗਪਗ ੭੫ ਪੁਸਤਕਾਂ ਲਿਖੀਆਂ।

ਅਜੋਕੇ ਸਮੇਂ ਵਿਚ ਇਸ ਮਹਾਨ ਪ੍ਰੰਪਰਾ ਨੂੰ ਸਾਂਭਣਾ ਜਿੱਥੇ ਸਿੱਖ ਪੰਥ ਦੀ ਜ਼ਿੰਮੇਵਾਰੀ ਹੈ ਉੱਥੇ ਨੌਜਵਾਨਾਂ ਨੂੰ ਇਸ ਕਲਾ ਦੇ ਨਾਲ ਨਾਲ ਸਿੱਖ ਇਤਿਹਾਸ ਨਾਲ ਜੋੜਨਾ ਵੀ ਮੁੱਢਲੀ ਲੋੜ ਹੈ।ਜਿਸ ਨਾਲ ਜਿੱਥੇ ਸਾਡੀਆਂ ਇਨ੍ਹਾਂ ਪੁਰਾਤਨ ਪਰੰਪਰਾਵਾਂ ਦੀ ਸਾਂਭ ਸੰਭਾਲ ਹੋਵੇਗੀ ਉੱਥੇ ਹੀ ਇਨ੍ਹਾਂ ਦਾ ਆਧੁਨਿਕ ਸਮੇਂ ਦੀ ਪੜ੍ਹਾਈ ਲਿਖਾਈ ਵਿਚ ਆਪਣਾ ਨਿਵੇਕਲਾ ਸਥਾਨ ਸਥਾਪਿਤ ਹੋ ਸਕਦਾ ਹੈ।ਇਨ੍ਹਾਂ ਵਿਸ਼ਿਆਂ ਨੂੰ ਆਧਾਰ ਬਣਾ ਕੇ ਉੱਚ ਡਿਗਰੀਆਂ ਹਾਸਿਲ ਕੀਤੀਆਂ ਜਾ ਸਕਦੀਆਂ ਹਨ।ਇਨ੍ਹਾਂ ਵਿਸ਼ਿਆਂ ਦੇ ਖੇਤਰ ਵਿਚ ਅਜੇ ਬਹੁਤ ਕੰਮ ਹੋਣ ਵਾਲਾ ਹੈ।ਗੁਰੂ ਕਾਲ ਤੋਂ ਹੀ ਇਤਿਹਾਸ ਦੀ ਪੇਸ਼ਕਾਰੀ ਸੰਗਤਾਂ ਵਿਚ ਢਾਡੀ ਅਤੇ ਕਵੀਸ਼ਰ ਪ੍ਰੰਪਰਾ ਦੁਆਰਾ ਹੀ ਕੀਤੀ ਜਾਂਦੀ ਰਹੀ ਹੈ।ਕਿਸੇ ਵੀ ਕੌਮ ਦਾ ਸਰਮਾਇਆ ਉਸ ਦੇ

ਨੌਜਵਾਨ ਹੁੰਦੇ ਹਨ ਜਿਨ੍ਹਾਂ ਨੇ ਆਪਣੇ ਇਤਿਹਾਸ ਤੋਂ ਸੇਧ ਲੈ ਕੇ ਉੱਚ ਆਦਰਸ਼ਾਂ ਵਿਚ ਜਿਊਂਦਿਆਂ ਹੋਇਆ ਨਵਾਂ ਇਤਿਹਾਸ ਸਿਰਜਣਾ ਹੁੰਦਾ ਹੈ। ਆਧੁਨਿਕ ਯੁੱਗ ਤਰਕ, ਤਕਨੀਕ ਅਤੇ ਵਿਗਿਆਨ ਦਾ ਹੋਣ ਕਾਰਨ ਹਰ ਗੱਲ ਨੂੰ ਬੁੱਧੀ ਦੀ ਕਸਵੱਟੀ ਤੇ ਅਨੇਕਾਂ ਤਰੀਕਿਆਂ ਨਾਲ ਪਰਖਿਆ ਜਾਂਦਾ ਹੈ। ਸਿੱਖ ਇਤਿਹਾਸ ਵਿਚ ਮਿਲਦੀਆਂ ਪ੍ਰਮੁੱਖ ਘਟਨਾਵਾਂ, ਤਰੀਕਾਂ, ਥਾਂਵਾਂ, ਨਾਂਵਾਂ ਦੀ ਸੁਮੇਲਤਾ ਬਣੀ ਰਹੇ ਇਸ ਲਈ ਜ਼ਰੂਰੀ ਹੈ ਕਿ ਪੰਥ ਵਿਚ ਰਾਗੀ, ਪ੍ਰਚਾਰਕਾਂ ਦੇ ਨਾਲ ਨਾਲ ਢਾਡੀ ਕਵੀਸ਼ਰ ਵੀ ਅਜਿਹੇ ਹੋਣ ਜੋ ਇੱਕ ਸੰਸਥਾ ਵਿਚ ਇੱਕ ਪਾਠ ਕ੍ਰਮ ਅਨੁਸਾਰ ਪੜ੍ਹ ਕੇ ਸਿੱਖ ਇਤਿਹਾਸ ਦੀ ਠੀਕ ਪੇਸ਼ਕਾਰੀ ਕਰ ਸਕਣ।

ਇਸ ਲੋੜ ਨੂੰ ਮੁੱਖ ਰੱਖਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਨੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਜਨਮ ਅਸਥਾਨ ਗੁਰੂ ਕੀ ਵਡਾਲੀ, ਛੇਹਰਟਾ, ਸ੍ਰੀ ਅੰਮ੍ਰਿਤਸਰ ਵਿਖੇ ਇਸ ਕਲਾ ਨੂੰ ਸਾਂਭਣ ਲਈ ਅਜੋਕੀ ਢਾਡੀ ਕਲਾ ਦੇ ਬਾਦਸ਼ਾਹ ਗਿਆਨੀ ਸੋਹਣ ਸਿੰਘ ਸੀਤਲ ਦੇ ਨਾਮ ਪੁਰ ਢਾਡੀ ਕਵੀਸ਼ਰ ਗੁਰਮਤਿ ਮਿਸ਼ਨਰੀ ਕਾਲਜ ਖੋਲ੍ਹਿਆ ਹੈ। ਕਾਲਜ ਦੇ ਪਹਿਲੇ ਸੈਸ਼ਨ ੨੦੧੮-੨੦੨੧ ਵਿਚੋਂ ਕੁੱਲ ਦਸ ਵਿਦਿਆਰਥੀ ਪੰਜ ਢਾਡੀ ਅਤੇ ਪੰਜ ਕਵੀਸ਼ਰ ਕੋਰਸ ਪਾਸ ਕਰ ਚੁੱਕੇ ਹਨ। ਧਰਮ ਪ੍ਰਚਾਰ ਕਮੇਟੀ ਨੇ ਕਵੀਸ਼ਰ ਕਲਾਸ ਵਿਚੋਂ ਪਹਿਲੇ ਸਥਾਨ ਪੁਰ ਆਏ ਵਿਦਿਆਰਥੀ ਨੂੰ ਕਾਲਜ ਵਿਖੇ ਹੀ ਚੱਲ ਰਹੇ ਮੌਜੂਦਾ ਸੈਸ਼ਨ ਵਿਚ ਕਵੀਸ਼ਰ ਅਧਿਆਪਕ ਵਜੋਂ ਸੇਵਾ ਦਿੱਤੀ ਹੈ ਅਤੇ ਦੂਜੇ ਕਵੀਸ਼ਰ ਵਿਦਿਆਰਥੀ ਆਪਣਾ ਜਥਾ ਬਣਾ ਕੇ ਦੂਰ ਦੁਰਾਡੇ ਸਿੱਖ ਇਤਿਹਾਸ ਦਾ ਪ੍ਰਚਾਰ-ਪ੍ਰਸਾਰ ਕਰ ਰਹੇ ਹਨ।

ਧਰਮ ਪ੍ਰਚਾਰ ਕਮੇਟੀ ਵੱਲੋਂ ਵਿਦਿਆਰਥੀਆਂ ਦੀ ਸਹੂਲਤ ਨੂੰ ਮੁੱਖ ਰੱਖਦਿਆਂ ਮੌਜੂਦਾ ਸੈਸ਼ਨ ੨੦੨੩-੨੦੨੫ ਤੋਂ ਇਨ੍ਹਾਂ ਕੋਰਸਾਂ ਦਾ ਸਮਾਂ ਤਿੰਨ ਸਾਲ ਤੋਂ ਘਟਾ ਕੇ ਦੋ ਸਾਲ ਕਰ ਦਿੱਤਾ ਹੈ ਜਿਸ ਵਿਚ ਦਾਖ਼ਲੇ ਲਈ ਸ਼ਰਤਾਂ ਇਹ ਹਨ ਕਿ ਵਿਦਿਆਰਥੀ ਬਾਰ੍ਹਵੀਂ ਪਾਸ, ਅੰਮ੍ਰਿਤਧਾਰੀ, ਉਮਰ ੨੨ ਸਾਲ ਤੱਕ ਹੋਵੇ। ਇਨ੍ਹਾਂ ਕੋਰਸਾਂ ਦੇ ਨਾਲ ਨਾਲ ਵਿਦਿਆਰਥੀਆਂ ਨੂੰ ਗੁਰਬਾਣੀ ਸੰਥਿਆ ਅਤੇ ਗਤਕੇ ਦੀ ਸਿਖਲਾਈ ਵੀ ਦਿੱਤੀ ਜਾਂਦੀ ਹੈ। ਧਰਮ ਪ੍ਰਚਾਰ ਕਮੇਟੀ ਵੱਲੋਂ ਇਨ੍ਹਾਂ ਕੋਰਸਾਂ ਵਿਚੋਂ ਪਹਿਲੇ, ਦੂਜੇ ਸਥਾਨ ਪੁਰ ਆਉਣ ਵਾਲੇ ਵਿਦਿਆਰਥੀਆਂ ਨੂੰ ਭਰਤੀ ਸਮੇਂ ਪਹਿਲ ਦਿੱਤੀ ਜਾਂਦੀ ਹੈ। ਇਨ੍ਹਾਂ ਕੋਰਸਾਂ ਤੋਂ ਬਾਅਦ ਵਿਦਿਆਰਥੀ ਦੇਸ਼ਾਂ-ਵਿਦੇਸ਼ਾਂ ਵਿਚ ਗ੍ਰੰਥੀ ਸਿੰਘ, ਗਤਕਾ ਕੋਚ, ਧਾਰਮਿਕ ਅਧਿਆਪਕ, ਸਕੂਲਾਂ-ਕਾਲਜਾਂ ਵਿਚ ਸੰਗੀਤ ਅਧਿਆਪਕ ਲੱਗ ਸਕਦੇ ਹਨ। ਬਾਰ੍ਹਵੀਂ ਪਾਸ ਵਿਦਿਆਰਥੀ ਇਨ੍ਹਾਂ ਕੋਰਸਾਂ ਦੇ ਨਾਲ ਨਾਲ ਪ੍ਰਾਈਵੇਟ ਤੌਰ ਤੇ ਬੀ.ਏ. ਵੀ ਕਰ ਸਕਦੇ ਹਨ। ਡਿਗਰੀ ਕਾਲਜਾਂ ਵਿਚ ਯੁਵਕ ਮੇਲਿਆਂ ਸਮੇਂ ਢਾਡੀ ਕਵੀਸ਼ਰ ਗਰੁੱਪ ਤਿਆਰ ਕਰਨ ਲਈ ਮਾਹਿਰ ਢਾਡੀ ਕਵੀਸ਼ਰਾਂ ਦੀ ਲੋੜ ਪੈਂਦੀ ਹੈ। ਪੰਥ ਵਿਚ ਤੰਤੀ ਸਾਜ਼ਾਂ ਦਾ ਰੁਝਾਨ ਪੁਨਰ ਸੁਰਜੀਤ ਹੋਣ ਕਾਰਨ ਸਾਰੰਗੀ ਦੀ ਸਿਖਲਾਈ ਪ੍ਰਾਪਤ ਕਰਕੇ ਵਿਦਿਆਰਥੀ ਸਕੂਲਾਂ ਕਾਲਜਾਂ ਵਿਚ ਸੰਗੀਤ ਅਧਿਆਪਕ ਵਜੋਂ ਸੇਵਾ ਨਿਭਾ ਰਹੇ ਹਨ।

ਸੋ ਸਿੱਖ ਸੰਗਤਾਂ ਨੂੰ ਬੇਨਤੀ ਹੈ ਕਿ ਗੁਰਸਿੱਖ ਨੌਜਵਾਨਾਂ ਨੂੰ ਇਸ ਕਾਲਜ ਵਿਖੇ ਭੇਜ ਕੇ ਜਿੱਥੇ ਗੁਰੂ ਸਾਹਿਬਾਨਾ ਦੁਆਰਾ ਸ਼ੁਰੂ ਕੀਤੀਆਂ ਇਹ ਪਰੰਪਰਾਵਾਂ ਸਾਂਭੀਆਂ ਜਾਣਗੀਆਂ ਉੱਥੇ ਹੀ ਪੰਥ ਲਈ ਯੋਗ ਢਾਡੀ ਅਤੇ ਕਵੀਸ਼ਰ ਤਿਆਰ ਹੋ ਸਕਣਗੇ ਜੋ ਕਿ ਆਉਣ ਵਾਲੀਆਂ ਪੀੜ੍ਹੀਆਂ ਨੂੰ ਸਾਡੇ ਸ਼ਾਨਾਮੱਤੇ ਇਤਿਹਾਸ ਨਾਲ ਜੋੜਨਗੇ। ਇਸ ਦੇ ਨਾਲ ਹੀ ਇਨ੍ਹਾਂ ਕੋਰਸਾਂ ਰਾਹੀਂ ਵਿਦਿਆਰਥੀ ਗੁਰਸਿੱਖੀ ਵਿਚ ਪਰਪੱਕ ਹੋਣਗੇ ਅਤੇ ਆਪਣੇ ਰੁਜ਼ਗਾਰ ਨੂੰ ਤਲਾਸ਼ਣ ਵਿਚ ਵੀ ਸੌਖ ਮਹਿਸੂਸ ਕਰਨਗੇ। ■

# ਖ਼ਾਲਸਾ ਸਿਰਜਣਾ : ਇਤਿਹਾਸਕ ਅਤੇ ਸਿਧਾਂਤਕ ਪਰਿਪੇਖ

*ਸ. ਨਵਜੋਤ ਸਿੰਘ

ਸਿੱਖ ਧਰਮ ਵਿੱਚ ਵਿਸਾਖੀ ਦਾ ਦਿਹਾੜਾ ਭਾਰਤੀ ਪਰੰਪਰਾ ਤੋਂ ਵਿਲੱਖਣ ਸਿਧਾਂਤਕ ਅਤੇ ਇਤਿਹਾਸਿਕ ਦ੍ਰਿਸ਼ਟੀ ਸਦਕਾ ਨਿਆਰੀ ਮਹੱਤਤਾ ਵਾਲਾ ਗੌਰਵਮਈ ਤਿਉਹਾਰ ਹੈ। ਸਿੱਖ ਧਰਮ ਵਿੱਚ ਇਸ ਦਾ ਸਥਾਨ ਇੱਕ ਮੌਸਮੀ ਤਿਉਹਾਰ ਵਜੋਂ ਨਾ ਹੋ ਕੇ ਖ਼ਾਲਸਾ ਪੰਥ ਦੀ ਸਿਰਜਣਾ ਦੇ ਦਿਵਸ ਵਜੋਂ ਮਹੱਤਵਪੂਰਨ ਹੈ। ਸਿੱਖ ਧਰਮ ਵਿੱਚ ਸਭ ਤੋਂ ਪਹਿਲਾਂ ਵਿਸਾਖੀ ਦਾ ਸੰਬੰਧ ਸ੍ਰੀ ਗੁਰੂ ਅਮਰਦਾਸ ਜੀ ਦੇ ਜੀਵਨ ਕਾਲ ਨਾਲ ਜੁੜਦਾ ਹੈ। ਪ੍ਰਚੱਲਿਤ ਰਿਵਾਇਤ ਅਨੁਸਾਰ ਸ੍ਰੀ ਗੁਰੂ ਅਮਰਦਾਸ ਜੀ ਨੇ ਡੱਲਾ ਨਿਵਾਸੀ ਭਾਈ ਪਾਰੋ ਜੁਲਕਾ ਜੀ ਨੂੰ ਵਿਸਾਖੀ ਦੇ ਤਿਉਹਾਰ 'ਤੇ ਸਿੱਖ ਸੰਗਤਾਂ ਨੂੰ ਇਕੱਤਰ ਕਰਨ ਦੀ ਪ੍ਰੇਰਣਾ ਦਿੱਤੀ। ਤਤਲਾਲੀ ਸਮੇਂ ਆਵਾਜਾਈ ਦੇ ਸਾਧਨਾਂ ਦੀ ਅਣਹੋਂਦ ਕਰਕੇ ਦੂਰ-ਦੂਰਾਢੇ ਦੀਆਂ ਸੰਗਤਾਂ ਲਈ ਗੁਰੂ ਦਰਸ਼ਨ ਲਈ ਵਿਸਾਖੀ ਦਾ ਦਿਨ ਨਿਸ਼ਚਿਤ ਕੀਤਾ ਗਿਆ। ਇਸ ਦਿਨ ਸਿੱਖ ਸੰਗਤ ਗੁਰੂ ਜੀ ਦੇ ਦਰਸ਼ਨ ਅਤੇ ਗੁਰ ਉਪਦੇਸ਼ ਸੁਣਨ ਲਈ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਵੱਡੀ ਗਿਣਤੀ ਵਿੱਚ ਹਾਜ਼ਰ ਹੁੰਦੀ ਸੀ। ਇਸ ਤੋਂ ਬਾਅਦ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਵਿਸਾਖੀ ਵਾਲੇ ਦਿਨ ਸ੍ਰੀ ਗੁਰੂ ਨਾਨਕ ਦੇਵ ਜੀ ਦੁਆਰਾ ਸਥਾਪਤ ਕੀਤੇ 'ਨਿਰਮਲ ਪੰਥ' ਨੂੰ 'ਖ਼ਾਲਸਾ ਪੰਥ' ਦੇ ਸਰੂਪ ਵਿੱਚ ਸੰਪੂਰਨਤਾ ਪ੍ਰਦਾਨ ਕਰਕੇ ਸਿੱਖ ਧਰਮ ਵਿੱਚ ਵਿਸਾਖੀ ਦੇ ਮਹਾਤਮ ਨੂੰ ਹੋਰ ਪੱਕਿਆ ਕਰ ਦਿੱਤਾ। ਅੱਜ ਸਮੁੱਚੀ ਕੌਮ ਵਿਸਾਖੀ ਦੇ ਤਿਉਹਾਰ ਨੂੰ ਖ਼ਾਲਸਾ ਸਿਰਜਣਾ ਦੇ ਦਿਵਸ ਵਜੋਂ ਸੰਸਾਰ ਭਰ ਵਿੱਚ ਬੜੀ ਸ਼ਰਧਾ ਅਤੇ ਭਾਵਨਾ ਨਾਲ ਮਨਾਉਂਦੀ ਹੈ। ਭਾਈ ਕਾਨ੍ਹ ਸਿੰਘ ਨਾਭਾ ਜੀ ਮਹਾਨ ਕੋਸ਼ ਵਿੱਚ ਵਿਸਾਖੀ ਬਾਰੇ ਦੱਸਦੇ ਹਨ ਕਿ''ਵੈਸਾਖੀ ਦੇ ਤਿਉਹਾਰ ਨੂੰ ਗੁਰ ਦਰਸ਼ਨ ਲਈ ਇਕੱਤਰ ਹੋਣ ਦੀ ਰਿਵਾਇਤ ਅਰਥਾਤ ਵੈਸਾਖੀ ਦਾ ਮੇਲਾ ਸਭ ਤੋਂ ਪਹਿਲਾਂ ਡੱਲਾ ਨਿਵਾਸੀ ਭਾਈ ਪਾਰੋ ਪਰਮਹੰਸ ਨੇ ਸ੍ਰੀ ਗੁਰੂ ਅਮਰਦਾਸ ਜੀ ਦੀ ਆਗਿਆ ਨਾਲ ਮਨਾਇਆ।''[੧]

ਸਮੁੱਚੇ ਜਗਤ ਵਿੱਚ ਖ਼ਾਲਸਾ ਸਿਰਜਣਾ ਦਾ ਵਿਸ਼ੇਸ਼ ਮਹੱਤਵ ਹੈ। ਇਸ ਇਤਿਹਾਸਿਕ ਘਟਨਾ ਨੇ ਸੰਸਾਰ ਵਿੱਚ ਫੈਲੀ ਗਿਲਾਨੀ ਨੂੰ ਦੂਰ ਕਰਨ ਵਿੱਚ ਅਹਿਮ ਭੂਮਿਕਾ ਨਿਭਾਈ। ਪ੍ਰਿੰ. ਸਤਬੀਰ ਸਿੰਘ ਸੀ.ਐਚ. ਪੇਨ ਦਾ ਹਵਾਲਾ ਦਿੰਦਿਆਂ ਲਿਖਦੇ ਹਨ ਕਿ ''ਇਹ ਗੁਰੂ ਗੋਬਿੰਦ ਸਿੰਘ ਜੀ ਹੀ ਸਨ ਜਿਨ੍ਹਾਂ ਜਾਤ-ਪਾਤ ਦੇ ਦੈਂਤ ਨੂੰ ਸਿੰਙਾਂ ਤੋਂ ਪਕੜ ਕੇ ਕਾਬੂ ਕੀਤਾ। ਜਾਤ ਪਾਤ ਦੀਆਂ ਜੜ੍ਹਾਂ ਉਤੇ ਕੁਲਹਾੜਾ ਮਾਰਿਆ। ਐਸੀ ਕੌਮ ਬਣਾਉਣ ਦਾ ਫੈਸਲਾ ਕੀਤਾ ਜੋ ਖਿਆਲੀ ਅਤੇ ਅਮਲੀ ਤੌਰ 'ਤੇ ਇਕ ਹੋਵੇ।''[੨] ਉਸ ਸਮੇਂ ਪਸਰੀ ਅਨੈਤਿਕਤਾ, ਊਚ ਨੀਚ ਦੀ ਭਾਵਨਾ, ਧਾਰਮਿਕ ਕੱਟੜਤਾ, ਅਤੇ ਜਾਤੀ ਵਿਤਕਰਿਆਂ ਆਦਿ ਪੱਖਾਂ ਵਿੱਚ ਵੱਡਾ ਇਨਕਲਾਬ ਲਿਆਂਦਾ। ਕਈ ਸਦੀਆਂ ਤੋਂ ਗੁਲਾਮੀਅਤ ਭਰਪੂਰ ਜੀਵਨ ਗੁਜ਼ਾਰਦਿਆਂ ਲੋਕਾਈ ਦੀ ਮਾਨਸਿਕਤਾ ਵਿੱਚ ਗੁਲਾਮੀਅਤ ਦੀ ਭਾਵਨਾ ਘਰ ਕਰ ਚੁੱਕੀ ਸੀ। ਲੋਕਾਂ ਨੇ ਜ਼ੁਲਮ ਦੇ ਸਾਵੇਂ ਖੜਣ ਦੀ ਬਜਾਇ ਜ਼ੁਲਮ ਨੂੰ ਸਹਿਣ ਕਰਨ ਨੂੰ ਤਰਜ਼ੀਹ ਦਿੱਤੀ। ਗੁਰੂ ਜੀ ਨੇ ਮਰ ਚੁੱਕੀਆਂ ਜ਼ਮੀਰਾਂ ਨੂੰ ਮੁੜ ਸੁਰਜੀਤ ਕਰਨ, ਜ਼ੁਲਮ ਦੇ ਸਾਵੇਂ ਗੋਡੇ ਟੇਕਣ ਦੀ ਬਜਾਇ ਡੱਟ ਕੇ

*ਖੋਜਾਰਥੀ, ਗੁਰੂ ਨਾਨਕ ਅਧਿਐਨ ਵਿਭਾਗ, ਗੁਰੂ ਨਾਨਕ ਦੇਵ ਯੂਨੀਵਰਸਿਟੀ, ਸ੍ਰੀ ਅੰਮ੍ਰਿਤਸਰ ਸਾਹਿਬ।

ਮੁਕਾਬਲਾ ਕਰਨ ਅਤੇ ਹੱਕ-ਸੱਚ ਦੀ ਆਵਾਜ਼ ਬੁਲੰਦ ਕਰਨ ਦਾ ਜ਼ਜਬਾ ਭਰਨ ਦੀ ਵੱਡੀ ਲੋੜ ਮਹਿਸੂਸ ਕੀਤੀ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਲੋਕਾਈ ਦੀ ਮਾਨਸਿਕਤਾ ਨੂੰ ਗੁਲਾਮੀਅਤ ਦੀਆਂ ਜ਼ੰਜੀਰਾਂ ਵਿੱਚੋਂ ਕੱਢ ਕੇ ਸੁਤੰਤਰਤਾ ਅਤੇ ਖੁਸ਼ਹਾਲੀ ਭਰਪੂਰ ਜੀਵਨ ਪ੍ਰਦਾਨ ਕੀਤਾ। ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਸਮੇਂ ਵੀ ਜਾਤ-ਪਾਤ ਦੇ ਆਧਾਰ 'ਤੇ ਨੀਵੀਆਂ ਜਾਤੀਆਂ ਨਾਲ ਕੀਤਾ ਜਾਂਦਾ ਵਖਰੇਵਾਂ, ਤਸ਼ੱਦਦ ਆਦਿ ਅਤਿ ਤਰਸਯੋਗ ਸੀ। ਖ਼ਾਲਸਾ ਪੰਥ ਦੀ ਸਾਜਣਾ ਦਾ ਮਨੋਰਥ ਜਿੱਥੇ ਇੱਕ ਉੱਚ ਅਧਿਆਤਮਿਕ ਅਵਸਥਾ ਦੇ ਧਾਰਨੀ, ਇਖ਼ਲਾਕੀ ਗੁਣਾਂ ਨਾਲ ਭਰਪੂਰ, ਇੱਕ ਅਕਾਲ ਪੁਰਖ 'ਤੇ ਓਟ ਰੱਖਣ ਵਾਲੀ ਮਹਾਨ ਹਸਤੀ ਦੀ ਘਾੜਤ ਘੜਨਾ ਹੈ ਉੱਥੇ ਨਾਲ ਹੀ ਸਮਾਜਿਕ ਤੌਰ 'ਤੇ ਜ਼ਿੰਮੇਵਾਰੀਆਂ ਨਿਭਾਉਣ ਵਾਲੇ, ਸੱਚ ਦੇ ਪਹਿਰੇਦਾਰ ਬਣਨ, ਲੋੜਵੰਦਾਂ ਦੀ ਸਹਾਇਤਾ ਕਰਨ ਵਾਲੇ ਸ੍ਰੇਸ਼ਟ ਨਾਗਰਿਕ ਦੀ ਘਾੜਤ ਵੀ ਘੜਨਾ ਹੈ। ਸੋ ਗੁਰੂ ਜੀ ਨੇ ਸਾਜੇ ਖ਼ਾਲਸਾ ਨੂੰ ਵਿਅਕਤੀਗਤ ਮੁਫਾਦਾਂ ਤੋਂ ਉੱਪਰ ਉੱਠ ਸਮੁੱਚੀ ਲੋਕਾਈ ਦੀ ਭਲਾਈ ਲਈ ਯਤਨਸ਼ੀਲ ਰਹਿਣ ਦੀ ਪ੍ਰੇਰਣਾ ਕੀਤੀ ਹੈ। ਸ੍ਰੀ ਗੁਰੂ ਨਾਨਕ ਦੇਵ ਜੀ ਨੇ ਵੀ 'ਧੁਰ ਕੀ ਬਾਣੀ' ਵਿੱਚ ਸਮੁੱਚੀ ਲੋਕਾਈ ਨੂੰ ਜਾਤ-ਪਾਤ ਦੇ ਵਿਤਕਰਿਆਂ ਦਾ ਖੰਡਨ ਕਰਦਿਆਂ ਸਭਨਾਂ ਜੀਵਾਂ ਵਿੱਚ ਇੱਕ ਅਕਾਲ ਪੁਰਖ ਦੀ *"ਸਭ ਮਹਿ ਜੋਤਿ ਜੋਤਿ ਹੈ ਸੋਇ॥"* ਦਾ ਆਤਮਿਕ ਗਿਆਨ ਦਿੱਤਾ। ਉਸੇ ਤਰਾਂ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਵਿਚਾਰਧਾਰਾ ਨੂੰ ਗੁਰੂ ਨਾਨਕ ਜੋਤਿ ਨੇ ਦਸਵੇਂ ਜਾਮੇ ਵਿੱਚ ਜਾਤ, ਧਰਮ ਦੇ ਆਧਾਰ 'ਤੇ ਕੀਤੇ ਜਾਂਦੇ ਵਿਤਕਰੇ ਛੱਡ ਕੇ ਸਾਂਝੀਵਾਲਤਾ ਦਾ ਉਪਦੇਸ਼ ਦਿੱਤਾ।

*ਹਿੰਦੂ ਤੁਰਕ ਕੋਊ ਰਾਫਜੀ ਇਮਾਮ ਸਾਫੀ*
*ਮਾਨਸ ਕੀ ਜਾਤ ਸਬੈ ਏਕੈ ਪਹਿਚਾਨਬੋ॥*

ਭਾਈ ਕਾਨ੍ਹ ਸਿੰਘ ਨਾਭਾ 'ਖਾਲਸਾ' ਸ਼ਬਦ ਦੇ ਅਰਥ ਸ਼ੁੱਧ, ਬਿਨਾ ਮਿਲਾਵਟ, ਨਿਰੋਲ ਕਰਦੇ ਹਨ।[੩] ਭਗਤ ਕਬੀਰ ਜੀ ਨੇ ਪ੍ਰਭੂ ਪ੍ਰੀਤ ਵਿੱਚ ਲੀਨ ਅਧਿਆਤਮਿਕ ਪੁਰਖਾਂ ਲਈ ਖਾਲਸ ਸ਼ਬਦ ਦੀ ਵਰਤੋਂ ਕੀਤੀ ਹੈ।

*ਕਹੁ ਕਬੀਰ ਜਨ ਭਏ ਖਾਲਸੇ ਪ੍ਰੇਮ ਭਗਤਿ ਜਿਹ ਜਾਨੀ ॥*[੪]

ਮੁਗਲ ਸਮਰਾਟ ਨੇ ਖ਼ਾਲਸਾ ਪਦ ਉਸ ਜ਼ਮੀਨ ਲਈ ਵਰਤਿਆ ਜੋ ਸਿੱਧੀ ਬਾਦਸ਼ਾਹ ਦੀ ਮਾਲਕੀ ਅਧੀਨ ਹੋਵੇ, ਜਿਸ ਉਪਰ ਕਿਸੇ ਜਗੀਰਦਾਰ ਜਾਂ ਜ਼ਿੰਮੀਦਾਰ ਦਾ ਅਧਿਕਾਰ ਨਾ ਹੋਵੇ।[੫] ਭਾਵ ਗੁਰੂ ਸਾਹਿਬ ਜੀ ਨੇ ਸਿੱਖ (ਖ਼ਾਲਸਾ) ਨੂੰ ਸਿੱਧਾ ਅਕਾਲ ਪੁਰਖ ਦੇ ਨਾਲ ਜੋੜਿਆ ਹੈ।

ਅੰਗਰੇਜ ਵਿਦਵਾਨ ਕਨਿੰਘਮ ਗੁਰੂ ਜੀ ਦੁਆਰਾ ਸਾਜੇ ਖਾਲਸੇ ਦੇ ਮਨੋਰਥ ਨੂੰ ਬਿਆਨ ਕਰਦਾ ਲਿਖਦਾ ਹੈ ਕਿ "ਗੁਰੂ ਤੇਗ ਬਹਾਦਰ ਜੀ ਦੀ ਸ਼ਹਾਦਤ ਤੋਂ ਬਾਅਦ ਗੁਰੂ ਗੋਬਿੰਦ (ਸਿੰਘ) ਜੀ ਦੇ ਦਿਲ ਵਿਚ ਇਹ ਖਿਆਲ ਘਰ ਕਰ ਗਿਆ ਕਿ ਲਿਤਾੜੇ ਤੇ ਮੁਰਦਾ ਹੋਏ ਲੋਕਾਂ ਨੂੰ ਇੱਕ ਨਵੀਂ ਤੇ ਉਤਸ਼ਾਹ ਵਾਲੀ ਕੌਮ ਬਣਾਉਣ ਦੀ ਲੋੜ ਹੈ"।[੬] ਇਸੇ ਲਈ ਗੁਰੂ ਜੀ ਨੇ ਰਾਜਸੀ ਤਾਕਤ ਦੇ ਨਸ਼ੇ ਵਿੱਚ ਮਸਤ ਹਾਕਮਾ ਦੁਆਰਾ ਦੱਬੇ-ਕੁਚਲੇ ਲੋਕਾਂ ਨੂੰ ਆਪਣੇ ਸੀਨੇ ਨਾਲ ਲਗਾ ਕੇ ਉਹਨਾਂ ਨੂੰ ਬਾਦਸ਼ਾਹੀਆਂ ਬਖਸ਼ੀਆਂ। ਸਮੇਂ ਦੀ ਹਕੂਮਤ ਦੇ ਵਿਪਰੀਤ ਜਦੋਂ ਕਿ ਔਰੰਗਜ਼ੇਬ ਵਰਗੇ ਕੱਟੜ ਧਰਮੀ ਸਮੁੱਚੇ ਭਾਰਤ ਨੂੰ ਏਕ ਰੂਪ (ਇਸਲਾਮਿਕ ਦੇਸ਼) ਕਰਨ ਲਈ ਯਤਨਸ਼ੀਲ਼ ਸਨ, ਉਸ ਸਮੇਂ ਵਿਲੱਖਣ ਸਰੂਪ ਵਾਲੀ ਕੌਮ ਦੀ ਸਾਜਣਾ ਕਰਨਾ ਉਸ ਸਮੇਂ ਦੀ ਹਕੂਮਤ ਲਈ ਵੱਡੀ ਵੰਗਾਰ ਸੀ।

ਗੁਰੂ ਜੀ ਨੇ ਇੱਕ ਨਿਡਰ, ਸਚਿਆਰ, ਜੁਲਮ ਨਾਲ ਟੱਕਰ ਲੈਣ, ਮਜਲੂਮਾਂ ਦੀ ਰੱਖਿਆ ਕਰਨ, ਇਖ਼ਲਾਕੀ ਗੁਣਾਂ ਨਾਲ ਭਰਪੂਰ, ਕੁਰਬਾਨੀ ਦਾ ਸਾਹਸ ਰੱਖਣ ਵਾਲੇ ਸੂਰਬੀਰ ਦੀ ਘਾੜਤ ਘੜਣ ਲਈ ੧੬੯੯ ਈ: ਨੂੰ ਸ੍ਰੀ ਅਨੰਦਪੁਰ ਸਾਹਿਬ ਵਿਖੇ ਸੰਗਤਾਂ ਨੂੰ ਵੱਡੀ ਗਿਣਤੀ ਵਿੱਚ ਇਕੱਤਰ ਹੋਣ ਲਈ ਹੁਕਮਨਾਮੇ ਭੇਜੇ। "ਇਸ ਤੋਂ ਪਹਿਲਾਂ ਇਕੱਠ ਤਾਂ ਹੁੰਦੇ ਸਨ ਪਰ ਖਾਸ ਮੰਤਵ ਲਈ ਸੱਦਿਆ ਇਹ ਪਹਿਲਾ ਇਕੱਠ ਸੀ। ਇਸ ਤੋਂ ਬਾਅਦ ਹੀ ਸਿੱਖਾਂ ਵਿਚ ਸਰਬੱਤ ਖਾਲਸੇ ਨੂੰ ਬੁਲਾਣ ਦਾ ਰਿਵਾਜ ਪਇਆ।"[੭]

ਵਿਸਾਖੀ ਵਾਲੇ ਦਿਨ ਸ੍ਰੀ ਅਨੰਦਪੁਰ ਸਾਹਿਬ ਵਿਖੇ ਦੀਵਾਨ ਸਜਾਏ ਗਏ ਜਿਸ ਵਿੱਚ ਵੱਡੀ ਗਿਣਤੀ ਵਿੱਚ ਸਿੱਖ ਸੰਗਤਾਂ ਹਾਜ਼ਰ ਹੋਈਆ। ਦੀਵਾਨਾਂ ਦੇ ਭੋਗ ਉਪਰੰਤ ਗੁਰੂ ਜੀ ਨੇ ਹੱਥ ਵਿੱਚ ਤੇਗ ਲੈ ਕੇ ਸੰਗਤਾਂ ਪਾਸੋਂ ਸੀਸ ਦੀ ਮੰਗ ਕੀਤੀ ਜਿਸ ਨੂੰ ਸੁਣ ਸੰਗਤਾਂ ਵਿੱਚ ਅਜੀਬ ਜਿਹੀ ਚੁੱਪ ਛਾ ਗਈ। ਗੁਰੂ ਜੀ ਦੇ ਤਿੰਨ ਵਾਰ 'ਸੀਸ ਦੀ ਮੰਗ' ਬਚਨ ਦੁਹਰਾਉਣ ਤੋਂ ਬਾਅਦ ਭਾਰੀ ਇਕੱਠ ਵਿੱਚੋਂ ਲਾਹੌਰ ਦੇ ਵਸਨੀਕ ਭਾਈ ਦਯਾ ਰਾਮ ਜੀ ਉੱਠੇ ਅਤੇ ਉਹਨਾਂ ਨੇ ਗੁਰੂ ਜੀ ਨੂੰ ਸੰਪੂਰਨ ਸਮਰਪਣ ਦੀ ਭਾਵਨਾ ਨਾਲ ਆਪਣਾ ਸੀਸ ਭੇਟ ਕੀਤਾ। ਇਸੇ ਤਰਾਂ ਗੁਰੂ ਜੀ ਦੇ ਸੀਸ ਦੀ ਮੰਗ ਸੁਣ ਕੇ ਭਾਰੀ ਇਕੱਠ ਵਿਚੋਂ ਕ੍ਰਮਵਾਰ ਹਸਤਨਾਪੁਰ ਦੇ ਭਾਈ ਧਰਮ ਦਾਸ ਜੀ, ਦਵਾਰਕਾ ਦੇ ਭਾਈ ਮੋਹਕਮ ਚੰਦ ਜੀ, ਜਗਨਾਥਪੁਰੀ ਦੇ ਭਾਈ ਹਿੰਮਤ ਚੰਦ ਜੀ ਅਤੇ ਬਿਦਰ ਦੇ ਵਸਨੀਕ ਭਾਈ ਸਾਹਿਬ ਚੰਦ ਜੀ ਉੱਠੇ ਅਤੇ ਭਾਈ ਦਯਾ ਰਾਮ ਜੀ ਦੀ ਤਰਾਂ ਗੁਰੂ ਜੀ ਨੂੰ ਸੰਪੂਰਨ ਸਮਰਪਣ ਦੀ ਭਾਵਨਾ ਨਾਲ ਸੀਸ ਭੇਟਾ ਕਰ ਦਿੱਤੇ। ਗੁਰੂ ਜੀ ਨੇ ਇਹਨਾਂ ਸੰਪੂਰਨ ਸਮਰਪਣ ਦੀ ਭਾਵਨਾ ਨਾਲ ਗੁਰੂ ਜੀ ਦੀ ਸ਼ਰਨ ਵਿੱਚ ਆਏ ਪੰਜਾਂ ਪਿਆਰਿਆਂ ਨੂੰ ਸੁੰਦਰ ਪੁਸ਼ਾਕੇ ਪਹਿਨਾ ਕੇ ਸੰਗਤਾਂ ਦੇ ਸਨਮੁੱਖ ਲਿਆਂਦਾ। ਸੰਗਤਾਂ ਦੇ ਸਾਹਮਣੇਂ ਹੀ ਆਪ ਇਲਾਹੀ ਅੰਮ੍ਰਿਤ ਦੀ ਦਾਤ ਤਿਆਰ ਕਰਕੇ ਪੰਜਾ ਪਿਆਰਿਆਂ ਨੂੰ ਬਖਸ਼ ਕੇ ਇਹਨਾਂ ਨੂੰ ਨਵਾਂ ਜੀਵਨ ਬਖਸ਼ਦਿਆਂ ਉਹਨਾਂ ਦੇ ਨਾਮ ਨਾਲ 'ਸਿੰਘ' ਸ਼ਬਦ ਲਗਾਇਆ ਅਤੇ ਫੁਰਮਾਇਆ: 'ਹੁਣ ਤੁਹਾਡੀ ਕੋਈ ਜਾਤ ਵਰਨ ਨਹੀਂ ਹੈ ਅਤੇ ਤੁਸੀ ਸਭ ਅਨੰਦਰਪੁਰ ਦੇ ਵਾਸੀ ਹੋ'' ਗੁਰੂ ਜੀ ਨੇ ਪੰਜਾਂ ਪਿਆਰਿਆਂ ਤੋਂ ਅੰਮ੍ਰਿਤ ਦੀ ਦਾਤ ਦੀ ਯਾਚਨਾ ਕੀਤੀ, ਇਹ ਸੰਸਾਰ ਦੇ ਸਭ ਧਰਮਾਂ ਵਿੱਚੋਂ ਨਿਵੇਕਲੀ ਅਤੇ ਨਿਆਰੀ ਘਟਨਾ ਸੀ ਕਿ ਜਿਸ ਵਿੱਚ ਗੁਰੂ ਆਪਣੇ ਚੇਲਿਆਂ ਦੇ ਸਨਮੁੱਖ ਯਾਚਨਾ ਕਰ ਰਿਹਾ ਹੈ। ਉਪਰੰਤ ਗੁਰੂ ਜੀ ਨੇ ਆਪ ਬੜੀ ਸ਼ਰਧਾ ਅਤੇ ਭਾਵਨਾ ਨਾਲ ਪੰਜ ਪਿਆਰੇ ਸਾਹਿਬਾਨ ਤੋਂ ਅੰਮ੍ਰਿਤ ਦੀ ਦਾਤ ਪ੍ਰਾਪਤ ਕਰਕੇ ਗੁਰੂ ਗੋਬਿੰਦ ਰਾਇ ਤੋਂ ਗੁਰੂ ਗੋਬਿੰਦ ਸਿੰਘ ਬਣੇ। ਇਸੇ ਪ੍ਰਥਾਇ ਭਾਈ ਗੁਰਦਾਸ ਸਿੰਘ ਲਿਖਦੇ ਹਨ-

*ਵਾਹੁ ਵਾਹੁ ਗੋਬਿੰਦ ਸਿੰਘ ਆਪੇ ਗੁਰ ਚੇਲਾ।*[੮]

ਇਸ ਤਰਾਂ ਦਰਬਾਰ ਵਿੱਚ ਹਾਜ਼ਰ ਵੱਡੀ ਗਿਣਤੀ ਵਿੱਚ ਸੰਗਤਾਂ ਨੂੰ ਬਿਨਾਂ ਕਿਸੇ ਜਾਤ, ਧਰਮ, ਅਤੇ ਅਮੀਰ ਗਰੀਬ ਦੀ ਭਾਵਨਾ ਤੋਂ ਇੱਕੋ ਬਾਟੇ ਵਿੱਚ ਅੰਮ੍ਰਿਤ ਛਕਾ ਕੇ ਸਦੀਆਂ ਤੋਂ ਵਰਗ ਵੰਡ ਦੀਆਂ ਜ਼ੰਜੀਰਾਂ 'ਚ ਬੱਝੀ ਮਨੁੱਖਤਾ ਨੂੰ ਅਜ਼ਾਦ ਕਰਵਾਇਆ ਅਤੇ ਵਿਲੱਖਣ ਸਰੂਪ ਬਖਸ਼ ਨਿਹਾਲ ਕੀਤਾ।

*ਗੋਬਿੰਦ ਸਿੰਘ ਕਰੀ ਖੁਸ਼ੀ ਸੰਗਤਿ ਕਰੀ ਨਿਹਾਲ।*
*ਕੀਓ ਪ੍ਰਗਟ ਤਬ ਖਾਲਸਾ ਚੁਕਯੋ ਸ੍ਰਬ ਜੰਜਾਲ।*[੯]

ਖ਼ਾਲਸੇ ਨੂੰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਬੇਅੰਤ ਵਡਿਆਈ, ਵਿਸ਼ੇਸ਼ ਗੌਰਵ, ਲਾਸਾਨੀ ਮਹੱਤਵ ਤੇ ਅਜੋੜ ਰੁਤਬਾ ਪ੍ਰਦਾਨ ਕਰਦਿਆਂ ਹੋਇਆਂ, ਉਸ ਨੂੰ 'ਖਾਸ ਰੂਪ' ਆਪਣਾ ਨਿਵਾਸ ਅਸਥਾਨ, ਇਸ਼ਟ ਸੁਹਿਰਦ, ਆਪਣਾ ਬਿਰਦ, ਪਿੰਡ ਪਰਾਨ, ਜਾਨ ਕੀ ਜਾਨ, ਸਾਗਰ ਬੂੰਦੇਰੋ ਕਹਿ ਕੇ ਆਪਣੇ ਤੇ ਖ਼ਾਲਸੇ ਵਿਚ ਪੂਰਨ ਅਭੇਦਤਾ ਦਾ ਪ੍ਰਗਟਾਵਾ ਕੀਤਾ। ਮਨੁੱਖੀ ਇਤਿਹਾਸ ਵਿਚ ਆਪਣੇ ਅਨੁਆਈਆਂ ਨੂੰ ਕਿਸੇ ਗੁਰੂ ਵੱਲੋਂ ਇੰਨੀਆਂ ਬਖਸ਼ਿਸ਼ਾਂ ਪ੍ਰਦਾਨ ਨਹੀਂ ਕੀਤੀਆਂ ਗਈਆਂ।[੧੦]

*ਖਾਲਸਾ ਮੇਰੋ ਰੂਪ ਹੈ ਖਾਸ । ਖਾਲਸੇ ਮਹਿ ਹਉਂ ਕਰੋਂ ਨਿਵਾਸ।*
*ਖਾਲਸਾ ਮੇਰੋ ਇਸਟ ਸੁਹਿਰਦ। ਖਾਲਸੇ ਮੇਰੋ ਕਹੀਅਤ ਬਿਰਦ।*
*ਖਾਲਸਾ ਮੇਰੋ ਮਿਤ੍ਰ ਸਖਾਈ । ਖਾਲਸਾ ਮਿਤ੍ਰ ਪਿਤਾ ਸੁਖਦਾਈ।*
*ਖਾਲਸਾ ਮੇਰੋ ਪਿੰਡ ਪਰਾਨ । ਖਾਲਸਾ ਮੇਰੀ ਜਾਨ ਕੀ ਜਾਨ।...*
*ਖਾਲਸਾ ਮੇਰੋ ਮੁਖ ਹੈ ਅੰਗਾ । ਖਾਲਸੇ ਕੇ ਹੋਂ ਸਦ ਸਦ ਸੰਗਾ ।*
*ਰੋਮ ਰੋਮ ਜੇ ਰਸਨਾ ਪਾਊਂ । ਤਦਪ ਖਾਲਸਾ ਜਸ ਤਹਿ ਗਾਊਂ ।*
*ਹੌਂ ਖਾਲਸਾ ਕੌਂ ਖਾਲਸਾ ਮੇਰੋ । ਓਤ ਪੋਤ ਸਾਗਰ ਬੂੰਦੇਰੋ ॥*[੧੧]

ਕਵੀ ਸੈਨਾਪਤਿ ਖਾਲਸੇ ਦਾ ਉਦੇਸ਼ ਸਪੱਸ਼ਟ ਕਰਿਦਆਂ ਲਿਖਦਾ ਹੈ ਕਿ:

*ਅਸੁਰ ਸਿੰਘਾਰਬੇ ਕੋ ਦੁਰਜਨ ਕੇ ਮਾਰਬੇ ਕੋ।*
*ਸੰਕਟ ਨਿਵਾਰਬੇ ਕੋ ਖਾਲਸਾ ਬਨਾਯੋ ਹੈ...*[੧੨]

ਡਾ. ਗੰਡਾ ਸਿੰਘ ਅਨੁਸਾਰ ਖਾਲਸਾ ਸਾਜਣ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਉਦੇਸ਼ ਐਸੇ ਮਨੁੱਖਾਂ ਦੀ ਜਥੇਬੰਦੀ ਕਾਇਮ ਕਰਨਾ ਸੀ ਜੋ ਸਿੱਖੀ ਦੇ ਆਦਰਸ਼ ਅਨੁਸਾਰ ਰੂਹਾਨੀ ਜ਼ਿੰਦਗੀ ਵਿੱਚ ਸੰਤ ਹੋਣ ਅਤੇ ਸੰਸਾਰਕ ਜੀਵਨ ਵਿੱਚ ਨਿਸ਼ਕਾਮ ਸੇਵਕ, ਜੋ ਭਲੇ ਲੋਕਾਂ ਦੇ ਰੱਖਿਅਕ, ਸਹਾਇਕ ਅਤੇ ਸਾਹਸ-ਦਾਤਾ ਹੋਣ ਅਤੇ ਉਨ੍ਹਾਂ ਦੇ ਦੁੱਖ ਨਿਵਾਰਨ ਕਰਨ ਲਈ ਦੋਖੀਆਂ ਨੂੰ ਵਿਦਾਰਨ ਦਾ ਜਤਨ ਕਰਨ ਤਾਂ ਕਿ ਆਮ ਜਨਤਾ ਅਮਨ ਅਮਾਨ ਦਾ ਜੀਵਨ ਬਿਤਾ ਸਕੇ।[੧੩]

ਇਸ ਇਤਿਹਾਸਿਕ ਘਟਨਾ ਬਾਰੇ ਵਿਦਵਾਨ ਗੋਕਲ ਚੰਦ ਨਾਰੰਗ ਲਿਖਦਾ ਹੈ ਕਿ ਜਾਤ ਪਾਤ ਤੋੜ ਕੇ ਸਾਰਿਆਂ ਨੂੰ ਇਕੋ ਜਿਹੇ ਹੱਕ-ਹਕੂਕ ਦੇ ਕੇ, ਇਕੋ ਬਾਟੇ ਵਿੱਚ ਸਭ ਜਾਤਾਂ ਨੂੰ ਅੰਮ੍ਰਿਤ ਛਕਾ ਕੇ ਅਤੇ ਸਾਰਿਆਂ ਨੂੰ ਇਕੋ ਜਿਹੀ ਰਹਿਤ ਦੇ ਕੇ ਅਤੇ ਇਸ ਤੋਂ ਵੀ ਵਧ ਇਕੋ ਝੰਡੇ ਥੱਲੇ, ਇੱਕੋ ਲੀਡਰ ਅਧੀਨ ਸਾਂਝੇ ਆਦਰਸ਼ਾਂ ਲਈ ਇਕੱਠਿਆਂ ਕਰਕੇ ਗੁਰੂ ਜੀ ਨੇ ਸਿੱਖਾਂ ਵਿੱਚ ਨਾ ਟੁੱਟਣ ਵਾਲੀ ਏਕਤਾ ਪੈਦਾ ਕੀਤੀ ਹੈ ਅਤੇ ਸਭਨਾਂ ਨੂੰ ਇੱਕ ਲੜੀ ਵਿੱਚ ਪਰੋ ਦਿੱਤਾ। ਇਸ ਜਥੇਬੰਦੀ ਨੇ ਹੀ ਮੁਗਲਾਂ ਦੀ ਫੌਜ ਦਾ ਮੁਕਾਬਲਾ ਕੀਤਾ।[੧੪]

ਗੁਰੂ ਜੀ ਦੁਆਰਾ ਸੰਸਾਰ ਨੂੰ ਸੰਤ ਸਿਪਾਹੀ ਦਾ ਅਜਿਹਾ ਨਵੀਨ ਅਤੇ ਵਿਲੱਖਣ ਸਿਧਾਂਤ ਬਖਸ਼ਿਆ ਜਿਹੜਾ ਅੱਜ ਤੱਕ ਹੱਕ, ਸੱਚ ਲਈ ਮਜਲੂਮਾਂ ਦੀ ਰੱਖਿਆ ਲਈ ਸਮੇਂ-ਸਮੇਂ 'ਸਹਾਦਤਾਂ ਅਤੇ ਕੁਰਬਾਨੀਆਂ' ਦੀ ਨਿੱਤ ਨਵੀਆਂ ਸਿਖਰਾਂ ਛੋਂਹਦਾ ਜਾ ਰਿਹਾ ਹੈ।

## ਰੈਫਰੈਂਸ


੧. *ਭਾਈ ਕਾਨ੍ਹ ਸਿੰਘ ਨਾਭਾ, ਗੁਰੁਸ਼ਬਦ ਰਤਨਾਕਰ ਮਹਾਨ ਕੋਸ਼, ਭਾਸ਼ਾ ਵਿਭਾਗ, ਪੰਜਾਬ, ੧੯੯੯, ਪੰਨਾ ੧੧੧੦.*

੨. *ਸਤਬੀਰ ਸਿੰਘ, ਸਾਡਾ ਇਤਿਹਾਸ (ਭਾਗ ਪਹਿਲਾ), ਨਿਊ ਬੁੱਕ ਕੰਪਨੀ, ਜਲੰਧਰ, ੨੦੧੧, ਪੰਨਾ ੩੮੯.*

੩. *ਭਾਈ ਕਾਨ੍ਹ ਸਿੰਘ ਨਾਭਾ, ਗੁਰੁਸ਼ਬਦ ਰਤਨਾਕਰ ਮਹਾਨ ਕੋਸ਼, ਪੰਨਾ ੩੭੪.*

੪. *ਸ੍ਰੀ ਗੁਰੂ ਗ੍ਰੰਥ ਸਾਹਿਬ, ਅੰਗ ੬੫੫.*

੫. *ਡਾ. ਗੁਰਚਰਨ ਸਿੰਘ ਔਲਖ, ਖਾਲਸੇ ਦੀ ਸਿਰਜਣਾ, ਸੰਕਲਪ, ਸਰੂਪ ਤੇ ਸਿਧਾਂਤ, ਭਾ: ਚਤਰ ਸਿੰਘ ਜੀਵਨ ਸਿੰਘ, ਅੰਮ੍ਰਿਤਸਰ, ਜਨਵਰੀ ੧੯੯੯, ਪੰਨਾ ੪੩.*

੬. *Joseph Dauegy Cunningham, History of the Sikhs, Indian Institute of oxford, London, 1849, 69*

੭. *ਸਤਬੀਰ ਸਿੰਘ, ਸਾਡਾ ਇਤਿਹਾਸ (ਭਾਗ ਪਹਿਲਾ), ਨਿਊ ਬੁੱਕ ਕੰਪਨੀ, ਜਲੰਧਰ, ੨੦੧੧, ਪੰਨਾ ੩੯੨.*

੮. *ਵਾਰਾਂ ਭਾਈ ਗੁਰਦਾਸ ਜੀ, (ਸੰਪਾ), ਅਮਰ ਸਿੰਘ ਚਾਕਰ, ਸ਼੍ਰੋ: ਗੁ: ਪ੍ਰ: ਕ: ਸ੍ਰੀ ਅੰਮ੍ਰਿਤਸਰ ਸਾਹਿਬ, ੧੯੯੪, ਪੰਨਾ ੪੩੬.*

੯. *ਕਵੀਸੈਨਾਪਤਿ, ਸ੍ਰੀ ਗੁਰ ਸੋਭਾ,(ਸੰਪਾ.) ਡਾ.ਗੰਡਾ ਸਿੰਘ. ਪਬਲੀਕੇਸ਼ਨ ਬਿਊਰੋ, ਪੰਜਾਬੀ ਯੂਨੀਵਰਸਿਟੀ ਪਟਿਆਲਾ, ੨੦੧੭, ਪੰਨਾ ੭੮.*

੧੦. *ਡਾ. ਇੰਦਜੀਤ ਸਿੰਘ ਵਾਸੂ, ਗੁਰਮਤਿ ਸੰਪੂਰਨ ਜੀਵਨ ਦਾ ਮਾਰਗ, ਸਿਖਲੈਨਜ਼ ਫ਼ਾਉਂਡੇਸ਼ਨ, ਯੂ.ਐੱਸ. ਏ., ਫਰਵਰੀ ੨੦੨੨, ਪੰਨਾ ੧੫੪.*

੧੧. *ਸਰਬ ਲੋਹ ਗ੍ਰੰਥ,*

੧੨. *ਕਵੀ ਸੈਨਾਪਤਿ, ਸ੍ਰੀ ਗੁਰੂ ਸੋਭਾ, ਪੰਨਾ ੨੪.*

੧੩. *ਉਹੀ।*

੧੪. *ਗੋਕਲ ਚੰਦ ਨਾਰੰਗ, ਸਿੱਖ ਮਤ ਦਾ ਪਰਿਵਰਤਨ, (ਅਨੁ.) ਗੁਰਚਰਨ ਸਿੰਘ, ਪੰਜਾਬੀ ਯੂਨੀਵਰਸਿਟੀ, ਪਟਿਆਲਾ, ੨੦੦੯, ਪੰਨਾ ੭੮.*

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਪਾਕਿਸਤਾਨ 'ਚ ਘਟਗਿਣਤੀ ਸਿੱਖਾਂ ਦੀ ਸੁਰੱਖਿਆ ਨੂੰ ਲੈ ਕੇ ਸੰਜੀਦਾ ਹੋਵੇ ਸਰਕਾਰ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਦੇ ਸ਼ਹਿਰ ਪਿਸ਼ਾਵਰ 'ਚ ਸਿੱਖ ਦੁਕਾਨਦਾਰ ਸ. ਦਿਆਲ ਸਿੰਘ ਦੀ ਗੋਲੀਆਂ ਮਾਰ ਕੇ ਹੱਤਿਆ ਕੀਤੇ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਉਨ੍ਹਾਂ ਇਸ ਘਟਨਾ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕਰਦਿਆਂ ਕਿਹਾ ਕਿ ਪਾਕਿਸਤਾਨ ਅੰਦਰ ਘੱਟਗਿਣਤੀ ਸਿੱਖਾਂ ਦੀ ਸੁਰੱਖਿਆ ਨੂੰ ਲੈ ਕੇ ਉਥੋਂ ਦੀ ਸਰਕਾਰ ਨੂੰ ਸੰਜੀਦਾ ਹੋਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਦੁੱਖ ਦੀ ਗੱਲ ਹੈ ਕਿ ਪਾਕਿਸਤਾਨ ਅੰਦਰ ਇਸ ਤੋਂ ਪਹਿਲਾਂ ਵੀ ਅਜਿਹੀਆਂ ਕਈ ਘਟਨਾਵਾਂ ਵਾਪਰ ਚੁੱਕੀਆਂ ਹਨ। ਜੇਕਰ ਸਰਕਾਰ ਨੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਹੁੰਦੀਆਂ ਤਾਂ ਮੁੜ ਅਜਿਹਾ ਨਾ ਵਾਪਰਦਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਾਕਿਸਤਾਨ ਸਰਕਾਰ ਪਾਸੋਂ ਹਮਲਾ ਕਰਨ ਵਾਲਿਆਂ 'ਤੇ ਸਖ਼ਤ ਕਾਰਵਾਈ ਕਰਨ ਦੀ ਮੰਗ ਕੀਤੀ। ਉਨ੍ਹਾਂ ਭਾਰਤ ਦੇ ਵਿਦੇਸ਼ ਮੰਤਰੀ ਸ੍ਰੀ ਐਸ. ਜੈਸ਼ੰਕਰ ਨੂੰ ਵੀ ਅਪੀਲ ਕੀਤੀ ਕਿ ਉਹ ਕੂਟਨੀਤਕ ਪੱਧਰ 'ਤੇ ਇਸ ਮਾਮਲੇ ਵਿਚ ਪਾਕਿਸਤਾਨ ਸਰਕਾਰ ਪਾਸ ਸਖ਼ਤ ਇਤਰਾਜ਼ ਪ੍ਰਗਟ ਕਰਨ ਅਤੇ ਭਵਿੱਖ ਅੰਦਰ ਸਿੱਖਾਂ ਦੀ ਸੁਰੱਖਿਆ ਵਾਸਤੇ ਢੁੱਕਵੇਂ ਕਦਮ ਚੁੱਕਣ ਲਈ ਕਹਿਣ।੧ ਅਪ੍ਰੈਲ

## ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਦੇ ਸਮਾਗਮਾਂ ਨੂੰ ਲੈ ਕੇ ਦਿੱਲੀ ਵਿਖੇ ਹੋਈ ਇਕੱਤਰਤਾ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ੩੦੦ ਸਾਲਾ ਜਨਮ ਸ਼ਤਾਬਦੀ ਸਬੰਧੀ ਸਮਾਗਮਾਂ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਦਿੱਲੀ ਵਿਖੇ ਵਿਸ਼ੇਸ਼ ਇੱਕਤਰਤਾ ਕੀਤੀ ਗਈ ਜਿਸ ਵਿਚ ਪ੍ਰਮੁੱਖ ਸ਼ਖਸੀਅਤਾਂ ਨੇ ਸ਼ਮੂਲੀਅਤ ਕੀਤੀ। ਸ਼ਤਾਬਦੀ ਦਾ ਮੁੱਖ ਸਮਾਗਮ ੫ ਮਈ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਕੀਤਾ ਜਾਣਾ ਹੈ, ਜਦਕਿ ਇਸ ਤੋਂ ਪਹਿਲਾਂ ਦਿੱਲੀ ਵਿਖੇ ਵੀ ਕਈ ਸਮਾਗਮ ਆਯੋਜਿਤ ਕੀਤੇ ਜਾਣਗੇ। ਇਨ੍ਹਾਂ ਸਮਾਗਮਾਂ ਸਬੰਧੀ ਕੀਤੀ ਗਈ ਇੱਕਤਰਤਾ ਉਪਰੰਤ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਦੇ ਸਮਾਗਮ ਖਾਲਸਾਈ ਜਾਹੋ-ਜਲਾਲ ਨਾਲ ਮਨਾਏ ਜਾਣਗੇ। ਉਨ੍ਹਾਂ ਕਿਹਾ ਕਿ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਉਹ ਸਿੱਖ ਜਰਨੈਲ ਸੀ, ਜਿਸ ਨੇ ਮੁਗਲ ਬਾਦਸ਼ਾਹ ਦਾ ਦਿੱਲੀ ਤਖ਼ਤ ਪੁੱਟ ਕੇ ਸ੍ਰੀ ਅੰਮ੍ਰਿਤਸਰ ਲਿਆਂਦਾ ਸੀ। ਉਨ੍ਹਾਂ ਆਖਿਆ ਕਿ ੧੮ਵੀਂ ਸਦੀ ਅੰਦਰ ਸਰਦਾਰ ਜੱਸਾ ਸਿੰਘ ਵੱਲੋਂ ਕੀਤੀ ਗਈ ਦਿੱਲੀ ਫ਼ਤਹਿ ਸਿੱਖ ਇਤਿਹਾਸ ਦਾ ਗੌਰਵਸ਼ਾਲੀ ਪੰਨਾ ਹੈ, ਜੋ ਸਿੱਖ ਕੌਮ ਲਈ ਫ਼ਖ਼ਰ ਵਾਲੀ ਗੱਲ ਹੈ। ੧੨ ਮਿਸਲਾਂ ਵਿੱਚੋਂ ਇੱਕ ਸ਼ਕਤੀਸ਼ਾਲੀ ਮਿਸਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਅਗਵਾਈ

*(ਬਾਕੀ ਪੰਨਾ ੨੨ 'ਤੇ)*



ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਸਬੰਧੀ ਦਿੱਲੀ ਵਿਖੇ ਹੋਈ ਇਕੱਤਰਤਾ ਸਮੇਂ ਮੌਜੂਦ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ: ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਸ. ਮਨਜੀਤ ਸਿੰਘ ਜੀਕੇ, ਸੀਨੀ: ਅਕਾਲੀ ਆਗੂ ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਗੁਰਬਖ਼ਸ਼ ਸਿੰਘ ਖਾਲਸਾ, ਸ. ਕੁਲਵੰਤ ਸਿੰਘ ਮੰਨਣ, ਸ. ਸਰਵਣ ਸਿੰਘ ਕੁਲਾਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸ. ਤੇਜਿੰਦਰਪਾਲ ਸਿੰਘ, ਅੰਤ੍ਰਿੰਗ ਮੈਂਬਰ ਦਿੱਲੀ ਕਮੇਟੀ ਬੀਬੀ ਰਣਜੀਤ ਕੌਰ, ਸ. ਸੁਖਵਿੰਦਰ ਸਿੰਘ ਬੱਬਰ, ਸ. ਸੁਖਦੇਵ ਸਿੰਘ ਰਿਆੜ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਪਰਮਜੀਤ ਸਿੰਘ ਸਰੋਆ, ਸ. ਗੁਰਿੰਦਰ ਸਿੰਘ ਮਥਰੇਵਾਲ ਤੇ ਹੋਰ। (2 ਅਪ੍ਰੈਲ)



ਮਹਾਰਾਜਾ ਰਿਪੁਦਮਨ ਸਿੰਘ ਨਾਭਾ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਲਗਾਉਣ ਸਮੇਂ ਮੌਜੂਦ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸਕੱਤਰ ਸ. ਪ੍ਰਤਾਪ ਸਿੰਘ, ਸ. ਲਖਵਿੰਦਰ ਸਿੰਘ ਕਾਹਨੇਕੇ, ਮਹਾਰਾਜਾ ਦੇ ਪਰਿਵਾਰ ਵਿੱਚੋਂ ਰਾਜਾ ਭਾਨੂਪ੍ਰਤਾਪ ਸਿੰਘ ਨਾਭਾ, ਮਹਾਰਾਣੀ ਪ੍ਰੀਤੀ ਸਿੰਘ, ਮਹਾਰਾਣੀ ਓਮਾ ਸਿੰਘ, ਯੁਵਰਾਜ ਅਭੀ ਉਦੇਪ੍ਰਤਾਪ ਸਿੰਘ ਤੇ ਹੋਰ। (2 ਅਪ੍ਰੈਲ)



ਖ਼ਾਲਸਾ ਸਾਜਣਾ ਦਿਵਸ ਮਨਾਉਣ ਲਈ ਗੁਰਦੁਆਰਾ ਸ੍ਰੀ ਪੰਜਾ ਸਾਹਿਬ (ਪਾਕਿਸਤਾਨ) ਵਿਖੇ ਜਾ ਰਹੇ ਜਥੇ ਦੇ ਆਗੂ ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਜਸਵੰਤ ਸਿੰਘ ਪੁੜੈਣ, ਬੀਬੀ ਜੋਗਿੰਦਰ ਕੌਰ, ਸਾਬਕਾ ਸਕੱਤਰ ਸ. ਕੁਲਵੰਤ ਸਿੰਘ, ਜਨਰਲ ਪ੍ਰਬੰਧਕ ਵਜੋਂ ਵਧੀਕ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਭੇਟ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀ। (9 ਅਪ੍ਰੈਲ)



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸਾਹਿਬਾਨ ਤੇ ਅਧਿਕਾਰੀ। (10 ਅਪ੍ਰੈਲ)



ਕੇਂਦਰੀ ਸਿੱਖ ਅਜਾਇਬ ਘਰ 'ਚ ਸਾਕਾ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ 1964, ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਅਨਿੰਨ ਸ਼ਰਧਾਲੂ ਭਾਈ ਨਗਾਹੀਆ ਸਿੰਘ ਜੀ, ਮੋਰਚਾ ਗੰਗਸਰ ਜੈਤੋ ਦੇ ਸ਼ਹੀਦ ਭਾਈ ਦਇਆ ਸਿੰਘ, ਗਦਰੀ ਬਾਬਾ ਸ਼ਹੀਦ ਭਾਈ ਬੰਤਾ ਸਿੰਘ ਸੰਘਵਾਲ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਤੋਤਾ ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ, ਅਕਾਲੀ ਆਗੂ ਜਥੇ. ਗੁਲਜ਼ਾਰ ਸਿੰਘ ਰਣੀਕੇ, ਬਾਬਾ ਨਿਹਾਲ ਸਿੰਘ ਮੁਖੀ ਤਰਨਾ ਦਲ ਹਰੀਆਂ ਵੇਲਾਂ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਚਰਨ ਸਿੰਘ ਆਲਮਗੀਰ, ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ। (10 ਅਪ੍ਰੈਲ)



ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਪ੍ਰਕਾਸ਼ ਗੁਰਪੁਰਬ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਪਰਮਜੀਤ ਸਿੰਘ ਖਾਲਸਾ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਸੰਗਤਾਂ।(10 ਅਪ੍ਰੈਲ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ ਦੌਰਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਇੰਚਾਰਜ ਭਾਈ ਅਮਰਜੀਤ ਸਿੰਘ ਚਾਵਲਾ, ਮੈਂਬਰ ਡਾ. ਬਲਵੰਤ ਸਿੰਘ ਢਿੱਲੋਂ, ਡਾ. ਪਰਮਵੀਰ ਸਿੰਘ, ਡਾ. ਪ੍ਰਭਜੋਤ ਕੌਰ, ਸ. ਹਰਵਿੰਦਰ ਸਿੰਘ ਖਾਲਸਾ, ਵਿਸ਼ੇਸ਼ ਇਨਵਾਈਟੀ ਡਾ. ਕੇਹਰ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਜੋਗੇਸ਼ਵਰ ਸਿੰਘ ਤੇ ਸ. ਬਗੀਚਾ ਸਿੰਘ। (10 ਅਪ੍ਰੈਲ)






ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ 300 ਸਾਲਾ ਜਨਮ ਸ਼ਤਾਬਦੀ ਨੂੰ ਸਮਰਪਿਤ ਦਿੱਲੀ ਵਿਖੇ ਕਰਵਾਏ ਗਏ ਵਿਸ਼ਾਲ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹੇਠਾਂ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ।

ਸਟੇਜ 'ਤੇ ਮੌਜੂਦ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ 96ਵੇਂ ਕਰੋੜੀ, ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਸ਼੍ਰੋਮਣੀ ਕਮੇਟੀ ਦੇ ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਬੀਬੀ ਰਣਜੀਤ ਕੌਰ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀ.ਕੇ. ਅਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ। (18 ਅਪ੍ਰੈਲ)



ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਸ਼ਤਾਬਦੀ ਨੂੰ ਸਮਰਪਿਤ ਦਿੱਲੀ ਵਿਖੇ ਖਾਲਸਾਈ ਖੇਡਾਂ ਮੌਕੇ ਸੀਨੀਅਰ ਅਕਾਲੀ ਆਗੂ ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਅੰਤ੍ਰਿੰਗ ਕਮੇਟੀ ਮੈਂਬਰ ਦਿੱਲੀ ਬੀਬੀ ਰਣਜੀਤ ਕੌਰ ਤੇ ਸੰਗਤਾਂ। (19 ਅਪ੍ਰੈਲ)



ਸ਼੍ਰੋਮਣੀ ਅਕਾਲੀ ਦਲ ਦੇ ਸਰਪ੍ਰਸਤ ਸ. ਪ੍ਰਕਾਸ਼ ਸਿੰਘ ਬਾਦਲ ਦੇ ਚਲਾਣੇ 'ਤੇ ਸ਼੍ਰੋਮਣੀ ਕਮੇਟੀ ਦਫ਼ਤਰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼ੋਕ ਸਭਾ ਸਮੇਂ ਅਰਦਾਸ ਵਿਚ ਸ਼ਾਮਲ ਸਕੱਤਰ ਸ. ਪ੍ਰਤਾਪ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ ਅਤੇ ਸਮੂਹ ਅਧਿਕਾਰੀ ਤੇ ਕਰਮਚਾਰੀ। (26 ਅਪ੍ਰੈਲ)



ਸ਼੍ਰੋਮਣੀ ਕਮੇਟੀ ਤੋਂ ਸੇਵਾ ਮੁਕਤ ਹੋਣ 'ਤੇ ਵਧੀਕ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਇੰਚਾਰਜ ਸ. ਵਰਿੰਦਰ ਸਿੰਘ ਠਰੂ, ਗੁਰਦੁਆਰਾ ਇੰਸਪੈਕਟਰ ਸ. ਤਰਸੇਮ ਸਿੰਘ ਖੇਲਾ, ਸ. ਗੁਰਸੇਵਕ ਸਿੰਘ, ਸ. ਸੰਤੋਖ ਸਿੰਘ, ਸੇਵਾਦਾਰ ਸ. ਹਰਜੀਤ ਸਿੰਘ ਤੇ ਮਾਲੀ ਸ੍ਰੀ ਗੋਕਲ ਚੰਦ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਅਤੇ ਹੋਰ ਅਧਿਕਾਰੀਆਂ ਦੀ ਯਾਦਗਾਰੀ ਤਸਵੀਰ। (29 ਅਪ੍ਰੈਲ)



ਤ੍ਰੈ ਸ਼ਤਾਬਦੀ ਗੁਰੂ ਗੋਬਿੰਦ ਸਿੰਘ ਖਾਲਸਾ ਕਾਲਜ ਵਿਖੇ ਡਿਗਰੀ ਵੰਡ ਸਮਾਰੋਹ ਸਮੇਂ ਵਿਦਿਆਰਥੀਆਂ ਨੂੰ ਡਿਗਰੀਆਂ ਤਕਸੀਮ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਾਮ ਸਿੰਘ, ਓ.ਐਸ.ਡੀ. ਸ. ਸਤਬੀਰ ਸਿੰਘ, ਪ੍ਰਿੰਸੀਪਲ ਡਾ. ਕੁਲਵਿੰਦਰ ਸਿੰਘ ਤੇ ਹੋਰ। (29 ਅਪ੍ਰੈਲ)



ਸ਼੍ਰੋਮਣੀ ਕਮੇਟੀ ਦੇ ਯਤਨਾਂ ਨਾਲ ਰਿਹਾਅ ਹੋਏ ਹਰੀਕੇ ਕੇਸ 'ਚ ਗ੍ਰਿਫ਼ਤਾਰ 15 ਨੌਜੁਆਨ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਦਾ ਧੰਨਵਾਦ ਕਰਨ ਲਈ ਪੁੱਜੇ, ਨਾਲ ਇਖਾਈ ਦੇ ਰਹੇ ਸਾਬਕਾ ਜਥੇਦਾਰ ਭਾਈ ਜਸਬੀਰ ਸਿੰਘ ਰੋਡੇ, ਅੰਤ੍ਰਿੰਗ ਮੈਂਬਰ ਸ. ਪਰਮਜੀਤ ਸਿੰਘ ਖਾਲਸਾ, ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਬਾਬਾ ਸਤਨਾਮ ਸਿੰਘ ਵਲੀਆਂ ਤੇ ਹੋਰ। (5 ਮਈ)




ਡਿਬਰੂਗੜ੍ਹ ਵਿਖੇ ਨਜ਼ਰਬੰਦ ਸਿੱਖ ਨੌਜੁਆਨਾਂ ਨਾਲ ਮੁਲਾਕਾਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਕਾਨੂੰਨੀ ਵਫ਼ਦ ਦੇ ਮੈਂਬਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਐਡਵੋਕੇਟ ਸ. ਮਨਦੀਪ ਸਿੰਘ ਸਿੱਧੂ ਤੇ ਐਡਵੋਕੇਟ ਸ੍ਰੀ ਰੋਹਿਤ ਸ਼ਰਮਾ। (10 ਅਪ੍ਰੈਲ)

(ਪੰਨਾ ੧੮ ਦਾ ਬਾਕੀ)

ਵਿਚ ਚੱਲਦੀ ਸੀ। ਉਨ੍ਹਾ ਦੱਸਿਆ ਕਿ ਇਸ ਸਿਖ ਜਰਨੈਲ ਦੀ ਤੀਜੀ ਜਨਮ ਸ਼ਤਾਬਦੀ ਦਾ ਮੁੱਖ ਸਮਾਗਮ ੫ ਮਈ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਪੰਥਕ ਰਵਾਇਤਾਂ ਨਾਲ ਕੀਤਾ ਜਾਵੇਗਾ।

ਉਨ੍ਹਾਂ ਦੱਸਿਆ ਕਿ ਇਸ ਤੋਂ ਪਹਿਲਾਂ ੧੬ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਰਕਾਬ ਗੰਜ ਸਾਹਿਬ ਦਿੱਲੀ ਤੋਂ ਖਾਲਸਾ ਫਤਹਿ ਮਾਰਚ ਅਰੰਭ ਹੋਵੇਗਾ ਜੋ ਡੀਡੀਏ ਮੈਦਾਨ ਹਰੀ ਨਗਰ ਵਿਖੇ ਪਹੁੰਚੇਗਾ। ਇਥੇ ੧੭ ਅਪ੍ਰੈਲ ਨੂੰ ਕੀਰਤਨ ਦਰਬਾਰ ਹੋਵੇਗਾ ਜਿਸ ਵਿਚ ਪੰਥ ਪ੍ਰਸਿੱਧ ਰਾਗੀ ਜਥੇ ਹਾਜ਼ਰੀ ਭਰਨਗੇ। ਇਸੇ ਤਰ੍ਹਾ ੧੮ ਅਪ੍ਰੈਲ ਨੂੰ ਇਥੇ ਹੀ ਖਾਲਸਾਈ ਖੇਡਾਂ ਹੋਣਗੀਆਂ।

੨੦ ਅਪ੍ਰੈਲ ਨੂੰ ਗੁਰਦੁਆਰਾ ਛੋਟੇ ਸਾਹਿਬਜ਼ਾਦੇ ਫਤਹਿ ਨਗਰ ਦਿੱਲੀ ਤੋ ਖ਼ਾਲਸਾ ਫਤਹਿ ਮਾਰਚ ਅਗਲੇ ਪੜਾਅ ਲਈ ਅਰੰਭ ਹੋਵੇਗਾ ਜੋ ਕਰਨਾਲ ਵਿਖੇ ਰਾਤ ਵਿਸ਼ਰਾਮ ਕਰਕੇ ੨੧ ਅਪ੍ਰੈਲ ਨੂੰ ਗੁਰਦੁਆਰਾ ਦੂਖ ਨਿਵਾਰਨ ਸਾਹਿਬ ਪਟਿਆਲਾ ਪਹੁੰਚੇਗਾ। ੨੨ ਅਪ੍ਰੈਲ ਨੂੰ ਖਾਲਸਾ ਮਾਰਚ ਗੁਰਦੁਆਰਾ ਬਾਬਾ ਗਾਂਧਾ ਸਿੰਘ ਬਰਨਾਲਾ, ੨੩ ਨੂੰ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ, ੨੪ ਨੂੰ ਸ੍ਰੀ ਮੁਕਤਸਰ ਸਾਹਿਬ, ੨੫ ਨੂੰ ਬਜੀਦਪੁਰ, ੨੬ ਨੂੰ ਆਲਮਗੀਰ ਲੁਧਿਆਣਾ, ੨੭ ਸ੍ਰੀ ਫਹਿਤਗੜ੍ਹ ਸਾਹਿਬ ਤੇ ੨੮ ਅਪ੍ਰੈਲ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਸ੍ਰੀ ਅਨੰਦਪੁਰ ਸਾਹਿਬ ਵਿਖੇ ਰਾਤ ਦਾ ਵਿਸ਼ਰਾਮ ਕਰੇਗਾ। ਇਸੇ ਤਰ੍ਹਾ ੨੯ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਤੋਂ ਚਲ ਕੇ ਰਾਤ ਗੁਰਦੁਆਰਾ ਸ੍ਰੀ ਮੌ ਸਾਹਿਬ ਫਿਲੌਰ, ੩੦ ਨੂੰ ਜਲੰਧਰ, ੧ ਮਈ ਨੂੰ ਕਰਤਾਰਪੁਰ, ੨ ਨੂੰ ਸੁਲਤਾਨਪੁਰ ਲੋਧੀ ਤੇ ੩ ਮਈ ਨੂੰ ਰਾਤ ਦਾ ਵਿਸ਼ਰਾਮ ਤਰਨਤਾਰਨ ਸਾਹਿਬ ਵਿਖੇ ਹੋਵੇਗਾ। ੪ ਮਈ ਨੂੰ ਖਾਲਸਾ ਫਤਹਿ ਮਾਰਚ ਦੀ ਸ੍ਰੀ ਅਕਾਲ ਤਖਤ ਸਾਹਿਬ ਪਹੁੰਚ ਕੇ ਸੰਪੂਰਨਤਾ ਹੋਵੇਗੀ।

ਐਡਵੋਕੇਟ ਧਾਮੀ ਨੇ ਦੱਸਿਆ ਕਿ ੫ ਮਈ ਨੂੰ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਸ਼ਤਾਬਦੀ ਦਾ ਮੁੱਖ ਸਮਾਗਮ ਹੋਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਮੂਹ ਸੰਗਤ ਨੂੰ ਸ਼ਤਾਬਦੀ ਸਮਾਗਮਾਂ ਵਿੱਚ ਸ਼ਮੂਲੀਅਤ ਦੀ ਅਪੀਲ ਕੀਤੀ।

ਇੱਕਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਜਾਗੋ ਪਾਰਟੀ ਦੇ ਪ੍ਰਧਾਨ ਸ. ਮਨਜੀਤ ਸਿੰਘ ਜੀਕੇ, ਸੀਨੀਅਰ ਅਕਾਲੀ ਆਗੂ ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸ. ਗੁਰਬਖ਼ਸ਼ ਸਿੰਘ ਖਾਲਸਾ, ਸ. ਕੁਲਵੰਤ ਸਿੰਘ ਮੰਨਣ, ਸ. ਸਰਵਣ ਸਿੰਘ ਕੁਲਾਰ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਸੁਖਵਰਸ਼ ਸਿੰਘ ਪੰਨੂ, ਸ. ਤੇਜਿੰਦਰਪਾਲ ਸਿੰਘ, ਦਿਲੀ ਕਮੇਟੀ ਦੇ ਮੈਂਬਰ ਬੀਬੀ ਰਣਜੀਤ ਕੌਰ, ਸ. ਸੁਖਵਿੰਦਰ ਸਿੰਘ ਬੱਬਰ, ਸ. ਸੁਖਦੇਵ ਸਿੰਘ ਰਿਆੜ, ਸ਼੍ਰੋਮਣੀ ਕਮੇਟੀ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਪਰਮਜੀਤ ਸਿੰਘ ਸਰੋਆ, ਸ. ਗੁਰਿੰਦਰ ਸਿੰਘ ਮਥਰੇਵਾਲ, ਦਿੱਲੀ ਮਿਸ਼ਨ ਦੇ ਇੰਚਾਰਜ ਸ. ਸੁਰਿੰਦਰਪਾਲ ਸਿੰਘ ਸਮਾਣਾ ਆਦਿ ਹਾਜਰ ਸਨ।੨ ਅਪ੍ਰੈਲ

# ਸ਼੍ਰੋਮਣੀ ਕਮੇਟੀ ਨੇ ਐਨਸੀਈਆਰਟੀ ਵੱਲੋਂ ਇਤਿਹਾਸ ਦੀ ਗਲਤ ਵਿਆਖਿਆ 'ਤੇ ਕੀਤਾ ਇਤਰਾਜ਼

## ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਬਾਰੇ ਭੁਲੇਖਾ ਪਾਊ ਜਾਣਕਾਰੀ ਤੁਰੰਤ ਹਟਾਈ ਜਾਵੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਐਨਸੀਈਆਰਟੀ ਵੱਲੋਂ ਸਿਲੇਬਸ ਦੀਆਂ

ਕਿਤਾਬਾਂ 'ਚ ਸਿੱਖਾਂ ਸਬੰਧੀ ਗਲਤ ਜਾਣਕਾਰੀ ਦੇਣ 'ਤੇ ਸਖ਼ਤ ਇਤਰਾਜ ਪ੍ਰਗਟ ਕੀਤਾ ਹੈ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਐਨਸੀਈਆਰਟੀ ਸਿੱਖਾਂ ਨਾਲ ਸਬੰਧਤ ਇਤਿਹਾਸਕ ਵੇਰਵਿਆਂ ਨੂੰ ਗਲਤ ਅਰਥਾਂ 'ਚ ਪੇਸ਼ ਕਰ ਰਿਹਾ ਹੈ। ਉਨ੍ਹਾਂ ਕਿਹਾ ਕਿ ਹਾਲ ਹੀ ਵਿਚ ਇਸ ਨੇ ਬਾਰ੍ਹਵੀਂ ਜਮਾਤ ਦੀ ਕਿਤਾਬ 'ਸੁਤੰਤਰ ਭਾਰਤ 'ਚ ਰਾਜਨੀਤੀ' ਅੰਦਰ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਬਾਰੇ ਭੁਲੇਖਾ ਪਾਊ ਜਾਣਕਾਰੀ ਦਰਜ ਕੀਤੀ ਗਈ ਹੈ, ਜਿਸ ਨਾਲ ਕੌਮ ਦੀਆਂ ਭਾਵਨਾਵਾਂ ਦੁਖੀਆਂ ਹਨ। ਉਨ੍ਹਾਂ ਕਿਹਾ ਕਿ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਦੀ ਵਿਆਖਿਆ ਕਰਦਿਆਂ ਸਿੱਖਾਂ ਨੂੰ ਵੱਖਵਾਦੀ ਪੇਸ਼ ਕਰਨਾ ਹਰਗਿਜ਼ ਜਾਇਜ਼ ਨਹੀਂ ਹੈ, ਲਿਹਾਜਾ ਐਨਸੀਈਆਰਟੀ ਇਸ ਨੂੰ ਤੁਰੰਤ ਹਟਾਏ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਦੇ ਨਾਲ ਹੀ ਬਾਰ੍ਹਵੀਂ ਦੀ ਕਿਤਾਬ 'ਚੋਂ ਕੁਝ ਜਾਣਕਾਰੀਆਂ ਹਟਾਉਣ ਅਤੇ ਕੁਝ ਨਵੀਆਂ ਸ਼ਾਮਲ ਕਰਨ ਸਮੇਂ ਫਿਰਕੂਪੱਖ ਤੋਂ ਕਾਰਵਾਈ ਕੀਤੀ ਗਈ ਹੈ। ਦੁੱਖ ਦੀ ਗੱਲ ਹੈ ਕਿ ਜੋ ਮੌਜੂਦਾ ਕੇਂਦਰ ਸਰਕਾਰ ਨੂੰ ਵਾਰਾ ਖਾਂਦਾ ਹੈ, ਉਸ ਅਨੁਸਾਰ ਤਬਦੀਲੀਆਂ ਕੀਤੀਆਂ ਜਾ ਰਹੀਆਂ ਹਨ। ਖਾਸ ਕਰਕੇ ਘੱਟ ਗਿਣਤੀਆਂ ਬਾਰੇ ਪਾਠਕ੍ਰਮ ਖਤਮ ਕੀਤੇ ਜਾ ਰਹੇ ਹਨ ਅਤੇ ਮਨਮਰਜੀ ਦਾ ਸਿਲੇਬਸ ਬਣਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਇਸੇ ਅਨੁਸਾਰ ਸੋਚੀ ਸਮਝੀ ਚਾਲ ਤਹਿਤ ਹੀ 'ਸੁਤੰਤਰ ਭਾਰਤ 'ਚ ਰਾਜਨੀਤੀ' ਪੁਸਤਕ ਵਿਚ ਵੀ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਦੀ ਗਲਤ ਵਿਆਖਿਆ ਕੀਤੀ ਗਈ ਹੈ।

ਉਨ੍ਹਾਂ ਕਿਹਾ ਕਿ ਸ੍ਰੀ ਅਨੰਦਪੁਰ ਸਾਹਿਬ ਦਾ ਮਤਾ ਇਕ ਇਤਿਹਾਸਕ ਦਸਤਾਵੇਜ਼ ਹੈ ਜਿਸ ਵਿਚ ਕੋਈ ਵੀ ਗਲਤ ਗੱਲ ਸ਼ਾਮਲ ਨਹੀਂ ਹੈ। ਇਸ ਵਿਚ ਸੂਬਿਆਂ ਦੇ ਅਧਿਕਾਰਾਂ ਦੀ ਗੱਲ ਕੀਤੀ ਗਈ ਹੈ ਅਤੇ ਦੁੱਖ ਦੀ ਗੱਲ ਹੈ ਕਿ ਅੱਜ ਵੀ ਅਜਿਹੇ ਹੀ ਹਾਲਾਤ ਹਨ। ਸੂਬਿਆਂ ਦੇ ਹੱਕਾਂ ਅਤੇ ਹਿੱਤਾਂ ਨੂੰ ਨਜ਼ਰਅੰਦਾਜ਼ ਕੀਤਾ ਜਾ ਰਿਹਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇੰਝ ਲਗਦਾ ਹੈ ਕਿ ਜਿਵੇਂ ਜਾਣਬੁਝ ਕਿ ਹਿੰਦੂ ਰਾਸ਼ਟਰ ਦੀ ਭਾਸ਼ਾ ਬੋਲਣ ਵਾਲਿਆਂ ਦੀ ਤਰਫਦਾਰੀ ਕੀਤੀ ਜਾ ਰਹੀ ਹੈ, ਜਦਕਿ ਦੂਸਰੇ ਪਾਸੇ ਘੱਟਗਿਣਤੀਆਂ ਦੇ ਮਾਮਲਿਆਂ ਨੂੰ ਹੱਲ ਕਰਨ ਦੀ ਥਾਂ ਉਨ੍ਹਾਂ ਪ੍ਰਤੀ ਗਲਤ ਧਾਰਨਾਵਾਂ ਪੈਦਾ ਕਰਕੇ ਵਿਰੋਧੀ ਬ੍ਰਿਤਾਂਤ ਸਿਰਜਿਆ ਜਾ ਰਿਹਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿਲੇਬਸਾਂ ਵਿੱਚੋਂ ਫਿਰਕਾਪ੍ਰਸਤੀ ਦੀ ਭਾਵਨਾ ਦ੍ਰਿਸ਼ਟਮਾਨ ਹੋਣੀ ਦੇਸ਼ ਦੇ ਸਰੋਕਾਰਾਂ ਦੇ ਅਨੁਕੂਲ ਨਹੀਂ ਹੈ।੭ ਅਪ੍ਰੈਲ

# ਮਹਾਰਾਜਾ ਰਿਪੁਦਮਨ ਸਿੰਘ ਨਾਭਾ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ 'ਚ ਲਗਾਈ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਾਭਾ ਰਿਆਸਤ ਦੇ ਮਹਾਰਾਜਾ ਰਿਪੁਦਮਨ ਸਿੰਘ ਦੀ ਤਸਵੀਰ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ ਵਿਚ ਸੁਸ਼ੋਭਿਤ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਸਮੇਤ ਕਈ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ। ਮਹਾਰਾਜਾ ਰਿਪੁਦਮਨ ਸਿੰਘ ਨੇ ਪੰਥਕ ਸੋਚ 'ਤੇ ਪਹਿਰਾ ਦਿੰਦਿਆਂ ਆਪਣੇ ਜੀਵਨ ਅੰਦਰ ਕਈ ਅਹਿਮ ਕਾਰਜ ਕੀਤੇ ਸਨ। ਉਨ੍ਹਾਂ ਨੇ ਸੰਨ ੧੯੦੯ ਵਿਚ ਅਨੰਦ ਮੈਰਿਜ ਐਕਟ ਪਾਸ ਕਰਵਾਉਣ ਵਿਚ ਅਹਿਮ ਯੋਗਦਾਨ ਪਾਇਆ। ਇਸ ਦੇ ਨਾਲ ਹੀ ਸਾਕਾ ਸ੍ਰੀ ਨਨਕਾਣਾ ਸਾਹਿਬ ਸਮੇਂ ਸ਼੍ਰੋਮਣੀ ਕਮੇਟੀ ਦੇ ਸੱਦੇ 'ਤੇ ਕਾਲੀਆਂ ਦਸਤਾਰਾਂ ਬੰਨ੍ਹ ਕੇ ਰੋਸ ਪ੍ਰਗਟ ਕਰਨ ਵਾਲਿਆਂ ਵਿਚ ਵੀ ਮਹਾਰਾਜਾ ਨਾਭਾ ਸ਼ਾਮਲ ਸਨ। ਉਨ੍ਹਾਂ ਦੀਆਂ ਪੰਥਕ ਸੇਵਾਵਾਂ ਬਦਲੇ ਕੇਂਦਰੀ ਸਿੱਖ ਅਜਾਇਬ ਘਰ ਵਿਚ ਉਨ੍ਹਾਂ ਦੀ ਤਸਵੀਰ ਨੂੰ ਥਾਂ ਦਿੱਤੀ ਗਈ ਹੈ।

ਤਸਵੀਰ ਸੁਸ਼ੋਭਿਤ ਕਰਨ ਸਬੰਧੀ ਰੱਖੇ ਗਏ ਸਮਾਗਮ ਦੌਰਾਨ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ

ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮਹਾਰਾਜਾ ਰਿਪੁਦਮਨ ਸਿੰਘ ਨਾਭਾ ਦਾ ਪੰਥਕ ਸੇਵਾਵਾਂ ਵਿਚ ਵੱਡਾ ਯੋਗਦਾਨ ਰਿਹਾ ਹੈ। ਉਨ੍ਹਾਂ ਕਿਹਾ ਕਿ ਆਪਣੀ ਤਾਜ਼ਪੋਸ਼ੀ ਦੌਰਾਨ ਮਹਾਰਾਜਾ ਰਿਪੁਦਮਨ ਸਿੰਘ ਨੇ ਅੰਗਰੇਜ਼ਾਂ ਦੀਆਂ ਰਵਾਇਤਾਂ ਦੀ ਥਾਂ ਗੁਰਮਤਿ ਦੀ ਵਿਧੀ ਨੂੰ ਤਰਜੀਹ ਦਿੱਤੀ ਅਤੇ ਇਸੇ ਤਰ੍ਹਾਂ ਸਾਕਾ ਸ੍ਰੀ ਨਨਕਾਣਾ ਸਾਹਿਬ ਦੇ ਰੋਸ ਵਜੋਂ ਕਾਲੀ ਦਸਤਾਰ ਸਜਾਉਣ ਦੇ ਨਾਲ-ਨਾਲ ਅਰਦਾਸ ਵਾਲੇ ਦਿਨ ਨਾਭਾ ਰਿਆਸਤ 'ਚ ਛੁੱਟੀ ਦਾ ਐਲਾਨ ਕੀਤਾ। ਇਸੇ ਕਰਕੇ ਹੀ ਉਹ ਅੰਗਰੇਜ਼ ਹਕੂਮਤ ਨੂੰ ਰੜਕਦੇ ਸਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੰਥਕ ਸੋਚ ਹੋਣ ਕਰਕੇ ਹੀ ਮਹਾਰਾਜਾ ਨਾਭਾ ਨੂੰ ਅੰਗਰੇਜ਼ ਹਕੂਮਤ ਨੇ ਬਹਾਨਾ ਬਣਾ ਕੇ ਜ਼ਰਬਦਸਤੀ ਗੱਦੀਓਂ ਲਾਹਿਆ ਸੀ, ਜਿਸ ਦੇ ਰੋਸ ਵਜੋਂ ਸਿੱਖ ਪੰਥ ਨੇ ਮੋਰਚਾ ਲਗਾਇਆ। ਸ਼੍ਰੋਮਣੀ ਕਮੇਟੀ ਇਸ ਪੰਥਕ ਸ਼ਖ਼ਸੀਅਤ ਨੂੰ ਸਤਿਕਾਰ ਭੇਟ ਕਰਕੇ ਆਪਣਾ ਫ਼ਰਜ਼ ਨਿਭਾਇਆ ਹੈ।

ਇਸ ਮੌਕੇ ਮਹਾਰਾਜਾ ਸ. ਰਿਪੁਦਮਨ ਸਿੰਘ ਦੇ ਪਰਿਵਾਰ ਵਿੱਚੋਂ ਬੀਬੀ ਪ੍ਰੀਤੀ ਸਿੰਘ ਨੇ ਕਿਹਾ ਕਿ ਸਾਨੂੰ ਆਪਣੇ ਪੁਰਖਿਆ 'ਤੇ ਮਾਣ ਹੈ। ਉਨ੍ਹਾਂ ਕਿਹਾ ਕਿ ਮਹਾਰਾਜਾ ਨਾਭਾ ਨੇ ਕਾਲੇ ਪਾਣੀ ਦੀ ਸਜ਼ਾ ਤਾਂ ਪ੍ਰਵਾਨ ਕੀਤੀ, ਪਰ ਅੰਗਰੇਜ਼ਾਂ ਨੂੰ ਮੁਆਫ਼ੀਨਾਮਾ ਨਹੀਂ ਲਿਖ ਕੇ ਦਿੱਤਾ। ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਸਿੱਖ ਵਿਦਵਾਨ ਸ. ਗਿਆਨ ਸਿੰਘ ਸੰਧੂ ਕੈਨੇਡਾ, ਸ. ਜਤਿੰਦਰਪਾਲ ਸਿੰਘ ਅਮਰੀਕਾ, ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ ਅਤੇ ਮਹਾਰਾਜਾ ਰਿਪੁਦਮਨ ਸਿੰਘ ਦੇ ਪੜਪੋਤੇ ਯੁਵਰਾਜ ਅਭੀ ਉਦੈਪ੍ਰਤਾਪ ਸਿੰਘ ਨੇ ਵੀ ਸੰਬੋਧਨ ਕੀਤਾ। ਇਸ ਮੌਕੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਸਮਾਗਮ 'ਚ ਪੁੱਜੇ ਮਹਾਰਾਜਾ ਨਾਭਾ ਦੇ ਪਰਿਵਾਰਕ ਮੈਂਬਰਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸਕੱਤਰ ਸ. ਪ੍ਰਤਾਪ ਸਿੰਘ, ਦੀਵਾਨ ਟੋਡਰਮੱਲ ਵਿਰਾਸਤੀ ਫਾਊਂਡੇਸ਼ਨ ਦੇ ਪ੍ਰਧਾਨ ਸ. ਲਖਵਿੰਦਰ ਸਿੰਘ ਕਾਹਨੇਕੇ, ਮਹਾਰਾਜਾ ਰਿਪੁਦਮਨ ਸਿੰਘ ਦੇ ਪਰਿਵਾਰ ਵਿੱਚੋਂ ਰਾਜਾ ਭਾਨੂਪ੍ਰਤਾਪ ਸਿੰਘ ਨਾਭਾ, ਮਹਾਰਾਣੀ ਪ੍ਰੀਤੀ ਸਿੰਘ, ਮਹਾਰਾਣੀ ਓਮਾ ਸਿੰਘ, ਯੁਵਰਾਜ ਅਭੀ ਉਦੇਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਬਾਬਾ ਲਾਲ ਸਿੰਘ ਧੂੜਕੋਟ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।੮ ਅਪ੍ਰੈਲ

# ਗੁਰਦੁਆਰਾ ਸ੍ਰੀ ਪੰਜਾ ਸਾਹਿਬ ਪਾਕਿਸਤਾਨ ਵਿਖੇ ਖਾਲਸਾ ਸਾਜਣਾ ਦਿਵਸ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਜਥਾ ਰਵਾਨਾ

ਅੰਮ੍ਰਿਤਸਰ- ਖ਼ਾਲਸਾ ਸਾਜਣਾ ਦਿਵਸ (ਵਿਸਾਖੀ) ਮੌਕੇ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਹੋਣ ਵਾਲੇ ਸਮਾਗਮਾਂ ਵਿਚ ਸ਼ਮੂਲੀਅਤ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ੧੦੫੨ ਸਿੱਖ ਸ਼ਰਧਾਲੂਆਂ ਦਾ ਜਥਾ ਖ਼ਾਲਸਾਈ ਜੈਕਾਰਿਆਂ ਦੀ ਗੂੰਜ 'ਚ ਰਵਾਨਾ ਕੀਤਾ ਗਿਆ। ਰਵਾਨਗੀ ਮੌਕੇ ਜਥੇ ਦੀ ਅਗਵਾਈ ਕਰਨ ਵਾਲੇ ਸ਼੍ਰੋਮਣੀ ਕਮੇਟੀ ਮੈਂਬਰ ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਜਸਵੰਤ ਸਿੰਘ ਪੁੜੈਣ, ਬੀਬੀ ਜੋਗਿੰਦਰ ਕੌਰ, ਸਾਬਕਾ ਸਕੱਤਰ ਸ. ਕੁਲਵੰਤ ਸਿੰਘ, ਜਨਰਲ ਪ੍ਰਬੰਧਕ ਵਜੋਂ ਵਧੀਕ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸ਼੍ਰੋਮਣੀ ਕਮੇਟੀ ਅਧਿਕਾਰੀਆਂ ਨੇ ਸਿਰੋਪਾਓ ਅਤੇ ਫੁੱਲਾਂ ਦੇ ਹਾਰ ਪਾ ਕੇ ਸਨਮਾਨ ਦਿੱਤਾ।

ਇਸ ਮੌਕੇ ਗੱਲਬਾਤ ਕਰਦਿਆਂ ਜਥੇ ਦੇ ਆਗੂ ਸ. ਅਮਰਜੀਤ ਸਿੰਘ ਭਲਾਈਪੁਰ ਨੇ ਕਿਹਾ ਕਿ ਪਾਕਿਸਤਾਨ ਅੰਦਰ ਸਿੱਖ ਕੌਮ ਦੇ ਅਨੇਕਾਂ ਗੁਰਦੁਆਰਾ ਸਾਹਿਬਾਨ ਸੁਸ਼ੋਭਿਤ ਹਨ, ਜਿਨ੍ਹਾਂ ਦੇ ਦਰਸ਼ਨ ਕਰਨ ਲਈ ਸਿੱਖ ਸੰਗਤਾਂ ਦੇ ਮਨਾ ਅੰਦਰ ਤਾਂਘ ਹੁੰਦੀ ਹੈ, ਇਸ ਲਈ ਦੋਵਾਂ ਦੇਸ਼ਾਂ ਦੀਆਂ ਸਰਕਾਰਾਂ ਨੂੰ ਖੁੱਲਦਿਲੀ ਨਾਲ ਵੀਜੇ ਦੇਣੇ ਚਾਹੀਦੇ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਉਨ੍ਹਾਂ ਨੂੰ ਜਥੇ ਦੀ ਅਗਵਾਈ ਸੌਂਪਣ ਲਈ ਧੰਨਵਾਦ ਕੀਤਾ।

ਜਥਾ ਰਵਾਨਾ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਹ ਜਥਾ ਪਾਕਿਸਤਾਨ ਸਥਿਤ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਖਾਲਸਾ ਸਾਜਣਾ ਦਿਵਸ ਵਿਸਾਖੀ ਦੇ ਮੁੱਖ ਸਮਾਗਮ ਵਿਚ ਸ਼ਾਮਲ ਹੋਣ ਲਈ ਪਾਕਿਸਤਾਨ ਰਵਾਨਾ ਹੋਇਆ ਹੈ। ੯ ਅਪ੍ਰੈਲ ਨੂੰ ਇਹ ਜਥਾ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਪੁੱਜੇਗਾ, ਜਿਥੋਂ ੧੦ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਸੱਚਾ ਸੌਦਾ, ਮੰਡੀ ਚੂਹੜਕਾਨਾ ਦੇ ਦਰਸ਼ਨ ਕਰਨ ਉਪਰੰਤ ਵਾਪਸ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ ਵਿਖੇ ਰੁਕੇਗਾ। ੧੨ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਹਸਨ ਅਬਦਾਲ ਪੁੱਜੇਗਾ, ਜਿਥੇ ੧੪ ਅਪ੍ਰੈਲ ਨੂੰ ਹੋਣ ਵਾਲੇ ਮੁੱਖ ਸਮਾਗਮ ਵਿਚ ਸ਼ਮੂਲੀਅਤ ਕਰੇਗਾ। ੧੫ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਤੋਂ ਸ਼ਰਧਾਲੂਆਂ ਦਾ ਜਥਾ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਪੁੱਜੇਗਾ, ਜਿਥੋਂ ੧੬ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਰੋੜੀ ਸਾਹਿਬ ਏਮਨਾਬਾਦ ਅਤੇ ਗੁਰਦੁਆਰਾ ਸ੍ਰੀ ਕਰਤਾਰਪੁਰ ਸਾਹਿਬ ਦੇ ਦਰਸ਼ਨ ਦੀਦਾਰ ਕੀਤੇ ਜਾਣਗੇ। ੧੭ ਅਪ੍ਰੈਲ ਨੂੰ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਰੁਕਣ ਉਪਰੰਤ ੧੮ ਅਪ੍ਰੈਲ ਨੂੰ ਇਹ ਜਥਾ ਵਾਪਸ ਭਾਰਤ ਪਰਤੇਗਾ। ਸ. ਪ੍ਰਤਾਪ ਸਿੰਘ ਨੇ ਇਹ ਵੀ ਦੱਸਿਆ ਕਿ ਜਥੇ ਨਾਲ ਸ਼੍ਰੋਮਣੀ ਕਮੇਟੀ ਵੱਲੋਂ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ, ਕੰਘੇ, ਕੜ੍ਹੇ, ਕਿਰਪਾਨਾਂ, ਲੋਈਆਂ, ਚਾਹ ਪੱਤੀ ਆਦਿ ਸਮਾਨ ਵੀ ਭੇਜਿਆ ਗਿਆ ਹੈ। ਉਨ੍ਹਾਂ ਦੱਸਿਆ ਕਿ ਵਿਸਾਖੀ ਦੇ ਮੁੱਖ ਸਮਾਗਮ ਸਮੇਂ ਗੁਰਦੁਆਰਾ ਸ੍ਰੀ ਪੰਜਾ ਸਾਹਿਬ ਵਿਖੇ ਅੰਮ੍ਰਿਤ ਸੰਚਾਰ ਵੀ ਕੀਤਾ ਜਾਵੇਗਾ।

ਜਥੇ ਦੀ ਰਵਾਨਗੀ ਸਮੇਂ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਸਿਮਰਜੀਤ ਸਿੰਘ, ਸ. ਬਿਜੈ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਮੀਡੀਆ ਇੰਚਾਰਜ ਤੇ ਬੁਲਾਰਾ ਸ. ਹਰਭਜਨ ਸਿੰਘ ਵਕਤਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਪਲਵਿੰਦਰ ਸਿੰਘ ਇੰਚਾਰਜ ਯਾਤਰਾ ਸਮੇਤ ਵੱਡੀ ਗਿਣਤੀ ਵਿਚ ਸ਼੍ਰੋਮਣੀ ਕਮੇਟੀ ਦਾ ਸਟਾਫ਼ ਅਤੇ ਜਥੇ ਵਿਚ ਜਾਣ ਵਾਲੇ ਯਾਤਰੂ ਮੌਜੂਦ ਸਨ। ੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਮੈਂਬਰ ਸ. ਨਿਰਮਲ ਸਿੰਘ ਹਰਿਆਓ ਦੇ ਅਕਾਲ ਚਲਾਣੇ 'ਤੇ ਐਡਵੋਕੇਟ ਧਾਮੀ ਵੱਲੋਂ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ਼੍ਰੋਮਣੀ ਕਮੇਟੀ ਮੈਂਬਰ ਸ. ਨਿਰਮਲ ਸਿੰਘ ਹਰਿਆਓ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਹਰਿਆਓ ਪਿਛਲੇ ਲੰਮੇ ਸਮੇਂ ਤੋਂ ਸ਼੍ਰੋਮਣੀ ਕਮੇਟੀ ਮੈਂਬਰ ਵਜੋਂ ਸੇਵਾਵਾਂ ਨਿਭਾਅ ਰਹੇ ਸਨ। ਉਨ੍ਹਾਂ ਕਿਹਾ ਕਿ ਸ. ਨਿਰਮਲ ਸਿੰਘ ਨੇ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸ਼ਾਲਾਘਾਯੋਗ ਕਾਰਜ ਕੀਤੇ। ਉਨ੍ਹਾਂ ਕਿਹਾ ਕਿ ਸ. ਨਿਰਮਲ ਸਿੰਘ ਹਰਿਆਓ ਦੇ ਅਕਾਲ ਚਲਾਣੇ ਨਾਲ ਉਨ੍ਹਾਂ ਦੇ ਪਰਿਵਾਰ ਦੇ ਨਾਲ-ਨਾਲ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਨੂੰ ਵੀ ਵੱਡਾ ਘਾਟਾ ਪਿਆ ਹੈ। ਐਡਵੋਕੇਟ ਧਾਮੀ ਨੇ ਸ. ਨਿਰਮਲ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ

ਕਰਤਾ ਪੁਰਖ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਰੂਹ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖ਼ਸ਼ਣ ਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬੱਲ ਦੇਣ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਅਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਸ. ਨਿਰਮਲ ਸਿੰਘ ਹਰਿਆਓ ਦੇ ਅਕਾਲ ਚਲਾਣਾ ਕਰ ਜਾਣ 'ਤੇ ਗਹਿਰੇ ਦੁੱਖ ਦਾ ਇਜ਼ਹਾਰ ਕਰਦਿਆਂ ਪਰਿਵਾਰ ਨਾਲ ਹਮਦਰਦੀ ਪ੍ਰਗਟ ਕੀਤੀ।੯ ਅਪ੍ਰੈਲ

# ਸ੍ਰੀ ਦਰਬਾਰ ਸਾਹਿਬ ਵਿਖੇ ਕੇਂਦਰੀ ਸਿੱਖ ਅਜਾਇਬ ਘਰ 'ਚ ਪੰਜ ਤਸਵੀਰਾਂ ਸੁਸ਼ੋਭਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ੍ਰੀ ਦਰਬਾਰ ਸਾਹਿਬ ਸਮੂਹ ਵਿਖੇ ਸਥਿਤ ਕੇਂਦਰੀ ਸਿੱਖ ਅਜਾਇਬ ਘਰ 'ਚ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦੇ ਅਨਿੰਨ ਸ਼ਰਧਾਲੂ ਭਾਈ ਨਗਾਹੀਆ ਸਿੰਘ ਜੀ, ਸਾਕਾ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ੧੯੬੪, ਮੋਰਚਾ ਗੰਗਸਰ ਜੈਤੋ ਦੇ ਸ਼ਹੀਦ ਭਾਈ ਦਇਆ ਸਿੰਘ, ਗਦਰੀ ਬਾਬਾ ਸ਼ਹੀਦ ਭਾਈ ਬੰਤਾ ਸਿੰਘ ਸੰਘਵਾਲ ਅਤੇ ਸ਼੍ਰੋਮਣੀ ਕਮੇਟੀ ਮੈਂਬਰ ਜਥੇਦਾਰ ਤੋਤਾ ਸਿੰਘ ਦੀਆਂ ਤਸਵੀਰਾਂ ਸੁਸ਼ੋਭਿਤ ਕੀਤੀਆਂ ਗਈਆਂ। ਤਸਵੀਰਾਂ ਤੋਂ ਪਰਦਾ ਹਟਾਉਣ ਦੀ ਰਸਮ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਬਾਬਾ ਨਿਹਾਲ ਸਿੰਘ ਮੁਖੀ ਤਰਨਾ ਦਲ ਹਰੀਆਂ ਵੇਲਾਂ ਵਾਲਿਆਂ ਨੇ ਨਿਭਾਈ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਕੇਂਦਰੀ ਸਿੱਖ ਅਜਾਇਬ ਘਰ ਸਿੱਖ ਇਤਿਹਾਸ ਅਤੇ ਵਿਰਾਸਤ ਦਾ ਅਹਿਮ ਸੋਮਾ ਹੈ ਅਤੇ ਇਥੇ ਕੌਮ ਲਈ ਘਾਲਣਾ ਘਾਲਣ ਵਾਲਿਆਂ ਦੀਆਂ ਤਸਵੀਰਾਂ ਸੁਸ਼ੋਭਿਤ ਕਰਕੇ ਕੌਮੀ ਸਨਮਾਨ ਦਿੱਤਾ ਜਾਂਦਾ ਹੈ। ਉਨ੍ਹਾਂ ਕਿਹਾ ਕਿ ਭਾਈ ਨਗਾਹੀਆ ਸਿੰਘ ਜੀ ਨੇ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਮਾਛੀਵਾੜੇ ਤੋਂ ਪਿੰਡ ਆਲਮਗੀਰ ਪਹੁੰਚਣ 'ਤੇ ਘੋੜਾ ਭੇਟ ਕੀਤਾ ਸੀ। ਗੁਰੂ ਸਾਹਿਬ ਦੇ ਇਸ ਸ਼ਰਧਾਲੂ ਸਿੱਖ ਪ੍ਰਤੀ ਸੰਗਤਾਂ ਅੰਦਰ ਵੱਡਾ ਸਤਿਕਾਰ ਹੈ, ਜਿਸ ਨੂੰ ਵੇਖਦਿਆਂ ਉਨ੍ਹਾਂ ਦੀ ਤਸਵੀਰ ਇਥੇ ਲਗਾਈ ਗਈ ਹੈ। ਉਨ੍ਹਾਂ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਦੇ ਸ਼ਹੀਦੀ ਸਾਕੇ ਦੀ ਗੱਲ ਕਰਦਿਆਂ ਕਿਹਾ ਕਿ ੨੨ ਮਈ ੧੯੬੪ ਨੂੰ ਮਿਸਲ ਸ਼ਹੀਦਾਂ ਤਰਨਾ ਦਲ ਹਰੀਆਂ ਵੇਲਾਂ ਜਥੇਬੰਦੀ ਦੇ ੧੧ ਸਿੰਘਾਂ ਨੇ ਬਾਬਾ ਹਰਭਜਨ ਸਿੰਘ ਦੀ ਅਗਵਾਈ ਵਿਚ ਮਹੰਤਾਂ ਪਾਸੋਂ ਗੁਰੂ ਘਰ ਅਜ਼ਾਦ ਕਰਵਾਉਣ ਲਈ ਸ਼ਹਾਦਤਾਂ ਦਿੱਤੀਆਂ। ਇਹ ਮਿਸਾਲੀ ਸਾਕਾ ਹੈ, ਜਿਸ ਦੇ ਗਵਾਹ ਜਿੰਦਾ ਸ਼ਹੀਦ ਜਥੇਦਾਰ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲੇ ਅੱਜ ਵੀ ਪੰਥਕ ਸੇਵਾਵਾਂ ਨਿਭਾਅ ਰਹੇ ਹਨ। ਉਨ੍ਹਾਂ ਕਿਹਾ ਕਿ ਇਸ ਸਾਕੇ ਦੇ ਸ਼ਹੀਦਾਂ ਵੱਲੋਂ ਕੌਮੀ ਸੰਗਠਨ ਲਈ ਪਾਏ ਯੋਗਦਾਨ ਨੂੰ ਸਿੱਖ ਕੌਮ ਹਮੇਸ਼ਾ ਯਾਦ ਰੱਖੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰਦੁਆਰਾ ਗੰਗਸਰ ਸਾਹਿਬ ਜੈਤੋ ਦੇ ਸ਼ਹੀਦ ਭਾਈ ਦਇਆ ਸਿੰਘ, ਗਦਰੀ ਯੋਧੇ ਭਾਈ ਬੰਤਾ ਸਿੰਘ ਸੰਘਵਾਲ ਅਤੇ ਸ਼੍ਰੋਮਣੀ ਕਮੇਟੀ ਦੇ ਲੰਮਾਂ ਸਮਾਂ ਮੈਂਬਰ ਰਹੇ ਪੰਜਾਬ ਦੇ ਸਾਬਕਾ ਮੰਤਰੀ ਜਥੇਦਾਰ ਤੋਤਾ ਸਿੰਘ ਦੀਆਂ ਪੰਥ ਲਈ ਸੇਵਾਵਾਂ ਅਤੇ ਘਾਲਣਾ ਵੀ ਮਿਸਾਲੀ ਹੈ।

ਸਮਾਗਮ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਮਿਸਲ ਸ਼ਹੀਦਾਂ ਤਰਨਾ ਦਲ ਦੇ ਮੁਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਅਤੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਆਪਣੇ ਵਿਚਾਰ ਪ੍ਰਗਟ ਕੀਤੇ। ਇਸ ਮੌਕੇ ਪੁੱਜੀਆਂ ਸ਼ਖ਼ਸੀਅਤਾਂ ਨੂੰ

ਐਡਵੋਕੇਟ ਧਾਮੀ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ, ਗਿਆਨੀ ਸੁਲਤਾਨ ਸਿੰਘ, ਅਕਾਲੀ ਆਗੂ ਜਥੇਦਾਰ ਗੁਲਜ਼ਾਰ ਸਿੰਘ ਰਣੀਕੇ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸ. ਰਣਜੀਤ ਸਿੰਘ ਕਾਹਲੋਂ, ਸ. ਚਰਨ ਸਿੰਘ ਆਲਮਗੀਰ, ਜਥੇਦਾਰ ਤੋਤਾ ਸਿੰਘ ਦੀ ਪਤਨੀ ਬੀਬੀ ਮੁਖਤਿਆਰ ਕੌਰ, ਸਪੁੱਤਰ ਸ. ਬਰਜਿੰਦਰ ਸਿੰਘ ਬਰਾੜ, ਸ. ਬਲਵਿੰਦਰ ਸਿੰਘ, ਡਾ. ਜਸਵਿੰਦਰ ਸਿੰਘ, ਬੀਬੀ ਪਰਮਜੀਤ ਕੌਰ, ਸ. ਜਸਬੀਰ ਸਿੰਘ ਘੁੰਮਣ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਇਕਬਾਲ ਸਿੰਘ ਮੁਖੀ, ਬੀਬੀ ਜਸਬੀਰ ਕੌਰ, ਸ. ਦਿਲਬਾਗ ਸਿੰਘ, ਸ. ਸਤਨਾਮ ਸਿੰਘ, ਸ. ਬਲਵਿੰਦਰ ਸਿੰਘ ਪੋਤਰਾ ਸ਼ਹੀਦ ਭਾਈ ਦਇਆ ਸਿੰਘ ਆਦਿ ਹਾਜ਼ਰ ਸਨ।੧੦ ਅਪ੍ਰੈਲ

# ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਸਿੱਖ ਮਾਮਲਿਆਂ ਸਬੰਧੀ ਲਏ ਗਏ ਅਹਿਮ ਫੈਸਲੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਨਜ਼ਰਬੰਦ ਸਿੱਖਾਂ ਦੀ ਰਿਹਾਈ ਲਈ ੧ ਦਸੰਬਰ ੨੦੨੨ ਨੂੰ ਸ਼ੁਰੂ ਕੀਤੀ ਦਸਤਖ਼ਤੀ ਮੁਹਿੰਮ ਖਾਲਸਾ ਸਾਜਣਾ ਦਿਵਸ (ਵਿਸਾਖੀ) ਮੌਕੇ ਸੰਪੰਨ ਕਰਨ ਦਾ ਫੈਸਲਾ ਕੀਤਾ ਹੈ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਹੋਈ ਅੰਤ੍ਰਿੰਗ ਕਮੇਟੀ ਦੀ ਬੈਠਕ ਵੱਲੋਂ ਇਸ ਦੇ ਨਾਲ ਹੀ ਕਈ ਹੋਰ ਅਹਿਮ ਫੈਸਲੇ ਵੀ ਲਏ ਗਏ। ਇਕੱਤਰਤਾ ਉਪਰੰਤ ਪੱਤਰਕਾਰਾਂ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਵੱਲੋਂ ਸ਼ੁਰੂ ਕੀਤੀ ਦਸਤਖ਼ਤੀ ਮੁਹਿੰਮ ਤਹਿਤ ਹੁਣ ਤੱਕ ੨੫ ਲੱਖ ਤੋਂ ਵੱਧ ਪ੍ਰੋਫਾਰਮੇ ਭਰੇ ਜਾ ਚੁੱਕੇ ਹਨ, ਜੋ ਅਗਲੇ ਦਿਨਾਂ ਵਿਚ ਇਕੱਠੇ ਕਰਕੇ ਗਵਰਨਰ ਪੰਜਾਬ ਰਾਹੀਂ ਭਾਰਤ ਦੇ ਰਾਸ਼ਟਰਪਤੀ ਨੂੰ ਭੇਜੇ ਜਾਣਗੇ। ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਇਹ ਵੀ ਫੈਸਲਾ ਕੀਤਾ ਹੈ ਕਿ ਪ੍ਰੋਫਾਰਮੇ ਰਾਜਪਾਲ ਨੂੰ ਸੌਂਪਣ ਤੋਂ ਇਕ ਦਿਨ ਪਹਿਲਾਂ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਇਕੱਠ ਕਰਕੇ ਅਰਦਾਸ ਕੀਤੀ ਜਾਵੇਗੀ। ਇਸ ਸਮਾਗਮ ਦੌਰਾਨ ਤਖ਼ਤ ਸਾਹਿਬਾਨ ਦੇ ਜਥੇਦਾਰ ਅਤੇ ਸਿੰਘ ਸਾਹਿਬਾਨ ਵੀ ਮੌਜੂਦ ਰਹਿਣਗੇ। ਉਨ੍ਹਾਂ ਦੱਸਿਆ ਕਿ ਗਵਰਨਰ ਪੰਜਾਬ ਪਾਸੋਂ ਜਲਦ ਸਮਾਂ ਲੈਣ ਲਈ ਕਾਰਵਾਈ ਵਾਸਤੇ ਅਧਿਕਾਰੀਆਂ ਨੂੰ ਆਦੇਸ਼ ਦੇ ਦਿੱਤੇ ਗਏ ਹਨ ਅਤੇ ਸਮਾਂ ਮਿਲਣ 'ਤੇ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੇ ਅਹੁਦੇਦਾਰ ਅਤੇ ਮੈਂਬਰ ਪ੍ਰੋਫਾਰਮੇ ਅਤੇ ਮੰਗ ਪੱਤਰ ਸੌਂਪਣ ਲਈ ਜਾਣਗੇ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਵਿਚ ਪੜ੍ਹਦੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸਾਲ ੨੦੨੩-੨੪ ਲਈ ਵਜੀਫੇ ਦੇਣ ਦੀ ਪ੍ਰਵਾਨਗੀ ਵੀ ਦਿੱਤੀ ਗਈ ਹੈ। ਉਨ੍ਹਾਂ ਦੱਸਿਆ ਕਿ ਇਸ ਯੋਜਨਾ ਤਹਿਤ ਹਰ ਸਾਲ ਕਰੋੜਾਂ ਰੁਪਏ ਵਜੀਫੇ ਵਜੋਂ ਦਿੱਤੇ ਜਾਂਦੇ ਹਨ। ਵਜੀਫਿਆਂ ਲਈ ਛੇਵੀਂ ਤੋਂ ਦਸਵੀਂ ਤੱਕ ੩੫੦੦ ਰੁਪਏ, ਗਿਆਰ੍ਹਵੀਂ ਤੋਂ ਬਾਰ੍ਹਵੀਂ ਤੱਕ ੫੦੦੦, ਗ੍ਰੈਜੂਏਟ ਪੱਧਰ ਲਈ ੮੦੦੦ ਅਤੇ ਪੋਸਟ ਗ੍ਰੈਜੂਏਸ਼ਨ ਲਈ ੧੦੦੦੦ ਰੁਪਏ ਦੀ ਰਾਸ਼ੀ ਨਿਰਧਾਰਤ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਗੁਰਸਿੱਖ ਨੌਜੁਆਨਾਂ ਨੂੰ ਪ੍ਰਸ਼ਾਸਕੀ ਸੇਵਾਵਾਂ ਲਈ ਮੁਕਾਬਲਾ ਪ੍ਰੀਖਿਆਵਾਂ ਦੀ ਤਿਆਰੀ ਵਾਸਤੇ ਵੀ ਸ਼੍ਰੋਮਣੀ ਕਮੇਟੀ ਜ਼ਮੀਨੀ ਪੱਧਰ 'ਤੇ ਕੰਮ ਕਰ ਰਹੀ ਹੈ। ਇਸ ਮਕਸਦ ਲਈ ਖੋਲ੍ਹੀ ਗਈ ਨਿਸ਼ਚੈ ਅਕੈਡਮੀ ਦੇ ਪਹਿਲੇ ਬੈਚ ਲਈ ੧੧ ਗੁਰਸਿੱਖ ਵਿਦਿਆਰਥੀਆਂ ਦੀ ਚੋਣ ਕੀਤੀ ਜਾ ਚੱਕੀ ਹੈ। ਇਸ ਲਈ ੧੬੭ ਨੌਜੁਆਨਾਂ ਨੇ ਲਿਖਤੀ ਪੇਪਰ ਦਿੱਤਾ ਸੀ, ਜਿਸ ਉਪਰੰਤ

ਤਿੰਨ ਪੜਾਵਾਂ ਵਿਚ ਹੋਈ ਇੰਟਰਵਿਊ ਦੌਰਾਨ ੧੧ ਸਿੱਖ ਵਿਦਿਆਰਥੀਆਂ ਦੀ ਚੋਣ ਕੀਤੀ ਗਈ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਜਲਦ ਹੀ ਦੁਬਾਰਾ ਵਿਦਿਆਰਥੀਆਂ ਪਾਸੋਂ ਦਰਖਾਸਤਾਂ ਮੰਗੀਆਂ ਜਾਣਗੀਆਂ, ਤਾਂ ਜੋ ਹੋਰ ਵਿਦਿਆਰਥੀਆਂ ਨੂੰ ਵੀ ਇਸ ਅਕੈਡਮੀ ਵਿਚ ਮੁਕਾਬਲਾ ਪ੍ਰੀਖਿਆਵਾਂ ਦੀ ਤਿਆਰੀ ਕਰਵਾਈ ਜਾ ਸਕੇ। ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਨੂੰ ਤਿੰਨ ਫੀਸਦੀ ਮਹਿੰਗਾਈ ਭੱਤਾ ਦੇਣ ਦਾ ਵੀ ਫੈਸਲਾ ਲਿਆ ਹੈ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਬੀਤੇ ਦਿਨਾਂ ਅੰਦਰ ਪੰਜਾਬ ਵਿੱਚੋਂ ਸਰਕਾਰ ਅਤੇ ਪੁਲਿਸ ਪ੍ਰਸ਼ਾਸਨ ਵੱਲੋਂ ਨੌਜੁਆਨਾਂ ਦੀ ਫੜੋ-ਫੜ੍ਹਾਈ ਦੌਰਾਨ ਮਹਾਰਾਜਾ ਰਣਜੀਤ ਸਿੰਘ ਦੇ ਸਿੱਖ ਰਾਜ ਦੀ ਸਰਕਾਰ-ਏ-ਖਾਲਸਾ ਦੇ ਝੰਡੇ ਅਤੇ ਸਿੱਖ ਰਿਆਸਤਾਂ ਦੇ ਨਿਸ਼ਾਨਾਂ ਨੂੰ ਵੱਖਵਾਦੀ ਸਮੱਗਰੀ ਵਜੋਂ ਪੇਸ਼ ਕਰਨ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਕੀਤੀ ਗਈ ਕਾਰਵਾਈ ਦਾ ਖੁਲਾਸਾ ਕੀਤਾ। ਉਨ੍ਹਾਂ ਦੱਸਿਆ ਕਿ ਇਕ ਨੌਜੁਆਨ ਦੇ ਫੋਨ ਵਿੱਚੋਂ ਮਿਲੇ ਮਹਾਰਾਜਾ ਰਣਜੀਤ ਸਿੰਘ ਦੇ ਸਿੱਖ ਰਾਜ ਨਾਲ ਸਬੰਧਤ ਝੰਡੇ ਅਤੇ ਸਿੱਖ ਰਿਆਸਤਾਂ ਦੇ ਨਿਸ਼ਾਨਾਂ ਨੂੰ ਵੱਖਵਾਦੀ ਸਮੱਗਰੀ ਦੱਸਣ ਵਾਲੀ ਖੰਨਾ ਦੀ ਐਸਐਸਪੀ ਨੂੰ ਕਾਨੂੰਨੀ ਨੋਟਿਸ ਭੇਜਿਆ ਗਿਆ ਹੈ। ਇਸ ਦੇ ਨਾਲ ਹੀ ਕੁਝ ਚੈਨਲਾਂ ਨੂੰ ਵੀ ਇਸ ਸਬੰਧੀ ਗਲਤ ਜਾਣਕਾਰੀਆਂ ਪੇਸ਼ ਕਰਕੇ ਸਿੱਖਾਂ ਦਾ ਅਕਸ ਖਰਾਬ ਕਰਨ ਲਈ ਨੋਟਿਸ ਜਾਰੀ ਕੀਤਾ ਗਿਆ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਗ੍ਰਿਫ਼ਤਾਰ ਕੀਤੇ ਬੇਕਸੂਰ ਨੌਜੁਆਨਾਂ ਦੇ ਕੇਸਾਂ ਦੀ ਪੈਰਵਾਈ ਲਈ ਜਾਣਕਾਰੀ ਪ੍ਰਾਪਤ ਕਰਨ ਵਾਸਤੇ ਸ਼੍ਰੋਮਣੀ ਕਮੇਟੀ ਵੱਲੋਂ ਜਨਤਕ ਤੌਰ 'ਤੇ ਅਪੀਲ ਕੀਤੀ ਗਈ ਸੀ। ਕਈ ਲੋਕਾਂ ਨੇ ਇਸ ਸਬੰਧੀ ਜਾਣਕਾਰੀ ਸਿੱਖ ਸੰਸਥਾ ਨੂੰ ਭੇਜੀ ਹੈ। ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਲਗਾਤਾਰ ਕਾਰਜਸ਼ੀਲ ਹੈ। ਉਨ੍ਹਾਂ ਦੱਸਿਆ ਕਿ ਪੰਜਾਬ ਤੋਂ ਗ੍ਰਿਫ਼ਤਾਰ ਕਰਕੇ ਅਸਾਮ ਦੇ ਡਿਬਰੂਗੜ੍ਹ ਵਿਖੇ ਜੇਲ੍ਹ 'ਚ ਬੰਦ ਕੀਤੇ ਨੌਜੁਆਨਾਂ ਦੇ ਕੇਸਾਂ ਦੀ ਪੈਰਵਾਈ ਲਈ ਵੀ ਸ਼੍ਰੋਮਣੀ ਕਮੇਟੀ ਦੀ ਲੀਗਲ ਟੀਮ ਸਥਾਨਕ ਪੱਧਰ 'ਤੇ ਜਾ ਕੇ ਕਾਰਜ ਕਰ ਰਹੀ ਹੈ।

ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ਼ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਤਰਸੇਮ ਸਿੰਘ ਗਿੱਲ, ਸ. ਗੁਰਪ੍ਰਤਾਪ ਸਿੰਘ ਮਸਾਣੀਆਂ ਆਦਿ ਮੌਜੂਦ ਸਨ।੧੦ ਅਪ੍ਰੈਲ

# ਸ਼੍ਰੋਮਣੀ ਕਮੇਟੀ ਦੇ ਕਾਨੂੰਨੀ ਵਫ਼ਦ ਨੇ ਡਿਬਰੂਗੜ੍ਹ ਵਿਖੇ ਨਜ਼ਰਬੰਦ ਨੌਜੁਆਨਾਂ ਨਾਲ ਕੀਤੀ ਮੁਲਾਕਾਤ

ਅੰਮ੍ਰਿਤਸਰ- ਬੀਤੇ ਦਿਨਾਂ ਅੰਦਰ ਪੰਜਾਬ ਵਿੱਚੋਂ ਗ੍ਰਿਫ਼ਤਾਰ ਕਰਕੇ ਅਸਾਮ ਦੇ ਡਿਬਰੂਗੜ੍ਹ ਵਿਖੇ ਜੇਲ੍ਹ ਵਿਚ ਬੰਦ ਕੀਤੇ ਗਏ ਨੌਜੁਆਨਾਂ ਦੇ ਕੇਸਾਂ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੈਰਵਾਈ ਆਰੰਭ ਦਿੱਤੀ ਹੈ। ਇਸ ਸਬੰਧ ਵਿਚ ਡਿਬਰੂਗੜ੍ਹ ਪੁੱਜੇ ਸ਼੍ਰੋਮਣੀ ਕਮੇਟੀ ਦੇ ਵਕੀਲਾਂ ਵੱਲੋਂ ਜਿਥੇ ਅੱਠ

ਨੌਜੁਆਨਾਂ ਨਾਲ ਜੇਲ੍ਹ ਵਿਚ ਮੁਲਾਕਾਤ ਕੀਤੀ ਗਈ, ਉਥੇ ਹੀ ਜੇਲ੍ਹ ਪ੍ਰਸ਼ਾਸਨ ਪਾਸੋਂ ਇਨ੍ਹਾਂ ਦੇ ਕੇਸਾਂ ਸਬੰਧੀ ਜ਼ਰੂਰੀ ਦਸਤਾਵੇਜ਼ ਵੀ ਪ੍ਰਾਪਤ ਕੀਤੇ ਗਏ ਹਨ। ਸ਼੍ਰੋਮਣੀ ਕਮੇਟੀ ਦੇ ਮੈਂਬਰ ਅਤੇ ਸੀਨੀਅਰ ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ ਦੀ ਅਗਵਾਈ ਵਿਚ ਅਸਾਮ ਗਏ ਵਫ਼ਦ 'ਚ ਐਡਵੋਕੇਟ ਮਨਦੀਪ ਸਿੰਘ ਸਿੱਧੂ ਅਤੇ ਐਡਵੋਕੇਟ ਰੋਹਿਤ ਸ਼ਰਮਾ ਸ਼ਾਮਲ ਹਨ। ਅੱਜ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੀਡੀਆ ਨੂੰ ਜਾਣਕਾਰੀ ਦਿੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵੱਲੋਂ ਹੋਏ ਆਦੇਸ਼ ਅਨੁਸਾਰ ਡਿਬਰੂਗੜ੍ਹ ਵਿਖੇ ਕੌਮੀ ਸੁਰੱਖਿਆ ਕਾਨੂੰਨ ਤਹਿਤ ਕੈਦ ਕੀਤੇ ਨੌਜੁਆਨਾਂ ਦੇ ਕੇਸਾਂ ਦੀ ਪੈਰਵਾਈ ਕੀਤੀ ਜਾ ਰਹੀ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਕਾਨੂੰਨੀ ਮਾਹਿਰ ਸਥਾਨਕ ਪੱਧਰ 'ਤੇ ਜਾ ਕੇ ਆਪਣਾ ਕੰਮ ਸ਼ੁਰੂ ਕਰ ਚੁੱਕੇ ਹਨ। ਉਨ੍ਹਾਂ ਜਾਣਕਾਰੀ ਦਿੱਤੀ ਕਿ ਡਿਬਰੂਗੜ੍ਹ ਵਿਖੇ ਅੱਠ ਨੌਜੁਆਨ ਨਜ਼ਰਬੰਦ ਹਨ, ਜਿਨ੍ਹਾਂ ਨੂੰ ਕਾਨੂੰਨੀ ਮੱਦਦ ਦਿੱਤੀ ਜਾ ਰਹੀ ਹੈ। ਐਡਵੋਕੇਟ ਧਾਮੀ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੀ ਲੀਗਲ ਟੀਮ ਨੇ ਬੰਦੀ ਨੌਜੁਆਨਾਂ ਅਤੇ ਡਿਬਰੂਗੜ੍ਹ ਜੇਲ੍ਹ ਪ੍ਰਸ਼ਾਸਨ ਨਾਲ ਮੁਲਾਕਾਤ ਕਰਕੇ ਅਗਲੀ ਕਾਰਵਾਈ ਦੀ ਤਿਆਰੀ ਕਰ ਲਈ ਹੈ।

ਇਸੇ ਦੌਰਾਨ ਅਸਾਮ ਤੋਂ ਗੱਲਬਾਤ ਕਰਦਿਆਂ ਐਡਵੋਕੇਟ ਸਿਆਲਕਾ ਨੇ ਦੱਸਿਆ ਹੈ ਕਿ ਡਿਬਰੂਗੜ੍ਹ ਜੇਲ੍ਹ 'ਚ ਬੰਦ ਅੱਠ ਨੌਜੁਆਨ ਚੜ੍ਹਦੀ ਕਲਾ ਵਿਚ ਹਨ। ਉਨ੍ਹਾਂ ਦੱਸਿਆ ਕਿ ਨਜ਼ਰਬੰਦ ਕੀਤੇ ਅੱਠ ਨੌਜੁਆਨਾਂ ਨਾਲ ਮੁਲਾਕਾਤ ਕਰਨ ਲਈ ਡਿਬਰੂਗੜ੍ਹ ਜੇਲ੍ਹ ਪ੍ਰਸ਼ਾਸਨ ਨੂੰ ਅਰਜੀ ਦਰਜ ਕਰਨ ਵਿਚ ਸਥਾਨਕ ਵਕੀਲਾਂ ਸਮੇਤ ਜ਼ਿਲ੍ਹਾ ਕਾਨੂੰਨੀ ਸੇਵਾਵਾਂ ਅਥਾਰਟੀ ਅਤੇ ਡਿਬਰੂਗੜ੍ਹ ਬਾਰ ਐਸੋਸੀਏਸ਼ਨ ਨੇ ਸ਼੍ਰੋਮਣੀ ਕਮੇਟੀ ਦੀ ਕਾਨੂੰਨੀ ਟੀਮ ਦਾ ਸਹਿਯੋਗ ਕੀਤਾ ਹੈ। ਐਡਵੋਕੇਟ ਮਨਦੀਪ ਸਿੰਘ ਨੇ ਦੱਸਿਆ ਕਿ ਜੇਲ੍ਹ ਪ੍ਰਸ਼ਾਸਨ ਵੱਲੋਂ ਨਜ਼ਰਬੰਦ ਕੀਤੇ ਗਏ ਨੌਜੁਆਨਾਂ ਨੂੰ ਗ੍ਰਿਫ਼ਤਾਰ ਕਰਨ ਦੇ ਆਰਡਰ ਅਤੇ ਹੋਰ ਲੋੜੀਂਦੇ ਦਸਤਾਵੇਜ਼ ਸ਼੍ਰੋਮਣੀ ਕਮੇਟੀ ਦੀ ਕਾਨੂੰਨੀ ਟੀਮ ਨੂੰ ਮੁਹੱਈਆ ਕਰਵਾ ਦਿੱਤੇ ਗਏ ਹਨ, ਜਿਸ ਤਹਿਤ ਅਗਲੀ ਕਾਨੂੰਨੀ ਪੈਰਵਾਈ ਜਾਰੀ ਰੱਖੀ ਜਾਵੇਗੀ।੧੦ ਅਪ੍ਰੈਲ

# ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪ੍ਰਕਾਸ਼ ਪੁਰਬ ਮੌਕੇ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਹੋਏ ਗੁਰਮਤਿ ਸਮਾਗਮ

ਅੰਮ੍ਰਿਤਸਰ- ਨੌਵੇਂ ਪਾਤਸ਼ਾਹ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਦੇ ਪ੍ਰਕਾਸ਼ ਪੁਰਬ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਗੁਰੂ ਸਾਹਿਬ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਵੱਡੀ ਗਿਣਤੀ ਸੰਗਤਾਂ ਨੇ ਨਤਮਸਤਕ ਹੋ ਕੇ ਗੁਰੂ ਸਾਹਿਬ ਨੂੰ ਸਤਿਕਾਰ ਭੇਟ ਕੀਤਾ। ਇਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੰਗਤਾਂ ਦੇ ਸਹਿਯੋਗ ਨਾਲ ਨੌਵੇਂ ਪਾਤਸ਼ਾਹ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਗੁਰੂ ਕੇ ਮਹਿਲ ਵਿਖੇ ਗੁਰਮਤਿ ਸਮਾਗਮ ਕੀਤੇ ਗਏ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਸੰਗਤ ਨੂੰ ਗੁਰੂ ਸਾਹਿਬ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਸੰਗਤਾਂ ਨੂੰ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ ਦੇ ਜੀਵਨ ਤੋਂ ਪ੍ਰੇਰਨਾ ਲੈਣ ਦੀ ਅਪੀਲ ਕੀਤੀ। ਸਮਾਗਮ ਦੌਰਾਨ ਵੱਖ-ਵੱਖ ਰਾਗੀ ਜਥਿਆਂ ਨੇ ਵੀ ਗੁਰਬਾਣੀ ਕੀਰਤਨ ਕੀਤਾ।

ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਗੁਰਦੁਆਰਾ ਬਾਬਾ ਅਟੱਲ ਰਾਏ ਸਾਹਿਬ ਵਿਖੇ ਅਲੌਕਿਕ ਜਲੌ ਸਜਾਏ ਗਏ। ਗੁਰੂ ਸਾਹਿਬ ਜੀ ਦੇ ਪ੍ਰਕਾਸ਼ ਪੁਰਬ ਨੂੰ ਸਮਰਪਿਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਹੋਰ ਗੁਰਦੁਆਰਾ ਸਾਹਿਬਾਨ 'ਤੇ ਦੀਪਮਾਲਾ ਵੀ ਕੀਤੀ ਗਈ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਬਾਬਾ ਸੁੱਚਾ ਸਿੰਘ, ਬਾਬਾ ਸਤਨਾਮ ਸਿੰਘ ਕਿਲਾ ਅਨੰਦਗੜ੍ਹ ਸਾਹਿਬ ਆਦਿ ਹਾਜਰ ਸਨ।੧੧ ਅਪ੍ਰੈਲ

# ਖ਼ਾਲਸਾ ਸਾਜਣਾ ਦਿਵਸ ਮੌਕੇ ਗੁਰੂ ਘਰਾਂ ਅੰਦਰ ਪੁਲਿਸ ਦਾ ਬੇਲੋੜਾਂ ਦਖਲ ਬਰਦਾਸ਼ਤ ਨਹੀਂ -ਐਡਵੋਕੇਟ ਧਾਮੀ

## ਸੰਗਤ 'ਚ ਦਹਿਸ਼ਤ ਦਾ ਮਹੌਲ ਪੈਦਾ ਕਰਨ ਤੋਂ ਹਟੇ ਪੰਜਾਬ ਸਰਕਾਰ ਤੇ ਪੁਲਿਸ ਪ੍ਰਸ਼ਾਸਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਸਰਕਾਰ ਅਤੇ ਪੁਲਿਸ ਪ੍ਰਸ਼ਾਸਨ ਨੂੰ ਖ਼ਾਲਸੇ ਦੇ ਸਾਜਣਾ ਦਿਵਸ ਮੌਕੇ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾ ਅੰਦਰ ਬੇਲੋੜੇ ਦਖ਼ਲ ਬੰਦ ਕਰਨ ਅਤੇ ਆਪਣੇ ਜਾਬਤੇ ਅੰਦਰ ਰਹਿਣ ਨੂੰ ਕਿਹਾ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਜਦੋਂ ਸਿੱਖ ਕੌਮ ਖ਼ਾਲਸੇ ਦਾ ਸਾਜਣਾ ਦਿਵਸ ਕੌਮੀ ਰਵਾਇਤਾਂ ਅਨੁਸਾਰ ਮਨਾ ਰਹੀ ਹੈ। ਤਾਂ ਪੰਜਾਬ ਸਰਕਾਰ ਅਤੇ ਪੁਲਿਸ ਪ੍ਰਸਾਸ਼ਨ ਵੱਲੋਂ ਗੁਰੂ ਘਰਾਂ ਅੰਦਰ ਬੇਲੋੜੀ ਦਖ਼ਲਅੰਦਾਜੀ ਨਾਲ ਸੰਗਤ ਅੰਦਰ ਭਾਰੀ ਰੋਸ ਪਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸੰਗਤ 'ਤੇ ਪੁਲਿਸ ਪ੍ਰਸਾਸ਼ਨ ਵੱਲੋਂ ਮਨਮਰਜੀ ਦੀਆਂ ਪਾਬੰਦੀਆਂ ਆਇਦ ਕੀਤੀਆਂ ਜਾ ਰਹੀਆਂ ਹਨ, ਜਿਸ ਬਾਰੇ ਸ਼੍ਰੋਮਣੀ ਕਮੇਟੀ ਪਾਸ ਸੂਚਨਾਵਾਂ ਪ੍ਰਾਪਤ ਹੋ ਰਹੀਆਂ ਹਨ।

ਐਡਵੋਕੇਟ ਧਾਮੀ ਨੇ ਕਿਹਾ ਕਿ ਸਰਕਾਰ ਦੀ ਇਹ ਕਾਰਵਾਈ ਬੇਹੱਦ ਮਾੜੀ ਹੈ, ਜਿਸ ਨੂੰ ਬਰਦਾਸ਼ਤ ਨਹੀਂ ਕੀਤਾ ਜਾ ਸਕਦਾ। ਉਨ੍ਹਾਂ ਕਿਹਾ ਕਿ ਖ਼ਾਲਸਾ ਸਾਜਣਾ ਦਿਵਸ ਸਿੱਖ ਕੌਮ ਲਈ ਬੇਹੱਦ ਮਹੱਤਵਪੂਰਨ ਅਤੇ ਸ਼ਰਧਾ ਭਰਪੂਰ ਹੋਣ ਕਰਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਅਤੇ ਤਖ਼ਤ ਸ੍ਰੀ ਦਮਦਮਾ ਸਾਹਿਬ ਵਿਖੇ ਭਰਵੀਂ ਗਿਣਤੀ ਵਿਚ ਸੰਗਤ ਪੁੱਜਦੀ ਹੈ, ਪਰੰਤੂ ਪੁਲਿਸ ਦੀ ਬਿਨਾ ਵਜ੍ਹਾ ਤਾਇਨਾਤੀ ਕਰਕੇ ਉਨ੍ਹਾਂ ਨੂੰ ਪਰੇਸ਼ਾਨੀ ਦਾ ਸਾਹਮਣਾ ਕਰਨਾ ਪੈ ਰਿਹਾ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪੁਲਿਸ ਵਲੋਂ ਜਾਣਬੁੱਝ ਕੇ ਸਿੱਖ ਸੰਗਤ ਅੰਦਰ ਡਰ ਅਤੇ ਦਹਿਸ਼ਤ ਦਾ ਮਹੌਲ ਬਣਾਇਆ ਜਾ ਰਿਹਾ ਹੈ। ਗੁਰਦੁਆਰਾ ਸਾਹਿਬਾਨ ਅੰਦਰ ਪੁਲਿਸਕਰਮੀ ਪ੍ਰਬੰਧਕਾਂ ਨੂੰ ਵੀ ਆਪਣੀ ਇੱਛਾ ਅਨੁਸਾਰ ਚੱਲਣ ਲਈ ਦਬਾਅ ਪਾ ਰਹੇ ਹਨ। ਇਹ ਬਰਦਾਸ਼ਤ ਤੋਂ ਬਾਹਰ ਦੀ ਕਾਰਵਾਈ ਹੈ ਅਤੇ ਪੁਲਿਸ ਵੱਲੋਂ ਮਰਯਾਦਾ ਨੂੰ ਵੀ ਸਿੱਧੀ ਚੁਣੌਤੀ ਵਾਂਗ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਮੁਲਾਜ਼ਮਾਂ ਤੋਂ ਇਹ ਰਿਪੋਰਟਾਂ ਵੀ ਮਿਲ ਰਹੀਆਂ ਹਨ ਕਿ ਗੁਰੂ ਘਰਾਂ ਅੰਦਰ ਸਿਵਲ ਪਹਿਰਾਵੇ ਵਿਚ ਮੌਜੂਦ ਪੁਲਿਸ ਬੇਪਛਾਣ ਹੋ ਕੇ ਸੰਗਤ ਉੱਤੇ ਨਿਗਾਹ ਰੱਖਦਿਆਂ ਪਰੇਸ਼ਾਨ ਕਰ ਰਹੀ ਹੈ, ਜਿਸ ਦੇ ਸੰਗਤ ਵੱਲੋਂ ਭਾਰੀ ਇਤਰਾਜ਼ ਜਤਾਏ ਜਾ ਰਹੇ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਇਨ੍ਹਾਂ ਕਾਰਵਾਈਆਂ ਲਈ ਸ. ਭਗਵੰਤ ਸਿੰਘ ਮਾਨ ਦੀ ਪੰਜਾਬ ਸਰਕਾਰ ਸਿੱਧੀ ਸਵਾਲਾਂ ਦੇ ਘੇਰੇ ਵਿੱਚ ਹੈ, ਜਿਸ ਤੋਂ ਉਹ ਬਰੀ ਨਹੀਂ ਹੋ ਸਕਦੇ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਰਕਾਰ ਤੁਰੰਤ ਗੁਰੂ ਘਰਾਂ ਤੋਂ ਪੁਲਿਸ ਨੂੰ ਬਾਹਰ ਕਰੇ। ਉਨ੍ਹਾਂ ਸੰਗਤ ਨੂੰ ਵੀ ਅਪੀਲ ਕੀਤੀ ਕਿ ਉਹ ਪੁਲਿਸ ਵਲੋਂ ਪੈਦਾ ਕੀਤੇ ਜਾ ਰਹੇ ਭੈ ਨੂੰ ਨਕਾਰ ਕੇ ਗੁਰੂ ਘਰ ਸ਼ਰਧਾ ਪ੍ਰਗਟਾਉਣ ਲਈ ਪੁੱਜੇ। ਉਨ੍ਹਾਂ ਕਿਹਾ ਕਿ ਜੇ ਕਿਤੇ ਸਰਕਾਰ ਜਾਂ ਪੁਲਿਸ ਪ੍ਰਸਾਸ਼ਨ ਸੰਗਤ

ਨੂੰ ਤੰਗ-ਪਰੇਸ਼ਾਨ ਕਰਦਾ ਹੈ ਤਾਂ ਉਸ ਦੀ ਸੂਚਨਾ ਤੁਰੰਤ ਸਥਾਨਕ ਅਤੇ ਸਬੰਧਤ ਗੁਰਦੁਆਰਾ ਸਾਹਿਬਾਨ ਦੇ ਮੈਨੇਜਰਾਂ ਨੂੰ ਦਿੱਤੀ ਜਾਵੇ।੧੩ ਅਪ੍ਰੈਲ

# ਐਡਵੋਕੇਟ ਰਾਜਦੀਪ ਸਿੰਘ ਨੂੰ ਗ੍ਰਿਫ਼ਤਾਰ ਕਰਨਾ ਬੇਹੱਦ ਮੰਦਭਾਗਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕੌਮੀ ਜਾਂਚ ਏਜੰਸੀ (ਐਨਆਈਏ) ਵੱਲੋਂ ਐਡਵੋਕੇਟ ਰਾਜਦੀਪ ਸਿੰਘ ਨੂੰ ਗ੍ਰਿਫ਼ਤਾਰ ਕਰਨ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਐਡਵੋਕੇਟ ਰਾਜਦੀਪ ਸਿੰਘ ਨੂੰ ਸੋਸ਼ਲ ਮੀਡੀਆ 'ਤੇ ਅੰਮ੍ਰਿਤਪਾਲ ਸਿੰਘ ਦੀਆਂ ਪੋਸਟਾਂ ਸਾਂਝੀਆਂ ਕਰਨ ਕਰਕੇ ਗ੍ਰਿਫ਼ਤਾਰ ਕੀਤੇ ਜਾਣ ਦੀ ਸੂਚਨਾ ਮਿਲੀ ਹੈ, ਜੋ ਸਿੱਧੇ ਤੌਰ 'ਤੇ ਮਨੁੱਖੀ ਅਧਿਕਾਰਾਂ ਅਤੇ ਵਿਚਾਰਾਂ ਦੀ ਅਜ਼ਾਦੀ ਦੇ ਵਿਰੁੱਧ ਹੈ। ਉਨ੍ਹਾਂ ਕਿਹਾ ਕਿ ਇਹ ਕਿਸੇ ਵੀ ਤਰ੍ਹਾਂ ਤਰਕਸੰਗਤ ਨਹੀਂ ਹੈ ਕਿ ਕਿਸੇ ਵਿਅਕਤੀ ਨੂੰ ਬਿਨਾਂ ਕਿਸੇ ਜੁਰਮ ਦੇ ਗ੍ਰਿਫ਼ਤਾਰ ਕੀਤਾ ਜਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜਦੋਂ ਬੀਤੇ ਦਿਨਾਂ ਤੱਕ ਅੰਮ੍ਰਿਤਪਾਲ ਸਿੰਘ ਇਥੇ ਹੀ ਵਿਚਾਰ ਪ੍ਰਗਟਾਅ ਰਿਹਾ ਸੀ ਉਦੋਂ ਸਰਕਾਰ ਤੇ ਪੁਲਿਸ ਤੰਤਰ ਖਾਮੋਸ਼ ਸੀ, ਤਾਂ ਅੱਜ ਆਮ ਲੋਕਾਂ ਨੂੰ ਅੰਮ੍ਰਿਤਪਾਲ ਸਿੰਘ ਦੀਆਂ ਪੋਸਟਾਂ ਸਾਂਝੀਆਂ ਕਰਨ ਕਰਕੇ ਗ੍ਰਿਫ਼ਤਾਰ ਕਰਨਾ ਸਵਾਲ ਪੈਦਾ ਕਰਦਾ ਹੈ। ਉਨ੍ਹਾਂ ਕਿਹਾ ਕਿ ਐਡਵੋਕੇਟ ਰਾਜਦੀਪ ਸਿੰਘ ਦੀ ਗ੍ਰਿਫ਼ਤਾਰੀ ਬੇਹੱਦ ਮੰਦਭਾਗੀ ਹੈ, ਜਿਸ ਪ੍ਰਤੀ ਸਰਕਾਰ ਨੂੰ ਸੰਜੀਦਗੀ ਨਾਲ ਸੋਚਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਐਡਵੋਕੇਟ ਰਾਜਦੀਪ ਸਿੰਘ ਨੂੰ ਤੁਰੰਤ ਰਿਹਾਅ ਕੀਤਾ ਜਾਵੇ ਅਤੇ ਅਜਿਹੀਆਂ ਕਾਰਵਾਈਆਂ ਨਾ ਕੀਤੀਆਂ ਜਾਣ, ਜਿਸ ਨਾਲ ਲੋਕਾਂ ਵਿਚ ਡਰ ਦਾ ਮਾਹੌਲ ਪੈਦਾ ਹੋਵੇ।੧੫ ਅਪ੍ਰੈਲ

# ਸ਼੍ਰੋਮਣੀ ਕਮੇਟੀ ਵੱਲੋਂ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਦੇ ਸਮਾਗਮ ਖ਼ਾਲਸਾ ਫ਼ਤਹ ਮਾਰਚ ਨਾਲ ਆਰੰਭਤਾ

ਦਿੱਲੀ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਜਰਨੈਲ ਸ. ਜੱਸਾ ਸਿੰਘ ਰਾਮਗੜ੍ਹੀਆ ਦੇ ੩੦੦ ਸਾਲਾ ਜਨਮ ਦਿਹਾੜੇ ਸਬੰਧੀ ਸ਼ਤਾਬਦੀ ਸਮਾਗਮ ਅੱਜ ਦਿੱਲੀ ਸਥਿਤ ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਤੋਂ ਖ਼ਾਲਸਾ ਫ਼ਤਹ ਮਾਰਚ ਨਾਲ ਆਰੰਭ ਹੋਏ। ਸਿੱਖ ਜਰਨੈਲ ਸ. ਜੱਸਾ ਸਿੰਘ ਰਾਮਗੜ੍ਹੀਆ ਨੇ ਆਪਣੇ ਸਾਥੀ ਜਰਨੈਲਾਂ ਨਾਲ ਦਿੱਲੀ ਫ਼ਤਹ ਕਰਕੇ ਲਾਲ ਕਿਲ੍ਹੇ 'ਤੇ ਕੇਸਰੀ ਨਿਸ਼ਾਨ ਝੁਲਾਇਆ ਸੀ ਅਤੇ ਮੁਗਲ ਸਾਮਰਾਜ ਦਾ ਤਖ਼ਤ-ਏ-ਤਾਊਸ ਹਾਥੀਆਂ ਮਗਰ ਬੰਨ੍ਹ ਕੇ ਗੁਰੂ ਚਰਨਾਂ ਵਿਚ ਸ੍ਰੀ ਦਰਬਾਰ ਸਾਹਿਬ ਵਿਖੇ ਸਥਾਪਤ ਕੀਤਾ ਸੀ। ਇਤਿਹਾਸ ਦੇ ਇਸ ਵਾਕਿਆਤ ਕਰਕੇ ਹੀ ਸ੍ਰੀ ਅੰਮ੍ਰਿਤਸਰ ਲਈ ਦਿੱਲੀ ਤੋਂ ਪੰਥਕ ਜਾਹੋ ਜਲਾਲ ਨਾਲ ਖਾਲਸਾ ਫ਼ਤਹ ਮਾਰਚ ਸ਼ੁਰੂ ਕੀਤਾ ਗਿਆ ਹੈ। ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਵਿਖੇ ਖ਼ਾਲਸਾ ਫ਼ਤਹ ਮਾਰਚ ਦੀ ਆਰੰਭਤਾ ਤੋਂ ਪਹਿਲਾਂ ਗੁਰਬਾਣੀ ਕੀਰਤਨ ਹੋਇਆ ਅਤੇ ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਪਾਲਕੀ ਸਾਹਿਬ 'ਚ ਸੁਸ਼ੋਭਿਤ ਕੀਤਾ। ਆਰੰਭਤਾ ਸਮੇਂ ਪ੍ਰਬੰਧਕਾਂ ਨੇ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਸਿੰਘਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਦਿੱਤੇ।

ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਤੋਂ ਆਰੰਭ ਹੋਇਆ ਖ਼ਾਲਸਾ ਫ਼ਤਹ ਮਾਰਚ ਦਿੱਲੀ ਦੇ ਸ਼ੰਕਰ

ਰੋਡ, ਪਟੇਲ ਨਗਰ, ਸ਼ਾਦੀਪੁਰ, ਮੋਤੀ ਨਗਰ, ਰਾਮੇਸ਼ ਨਗਰ, ਰਾਜਾ ਗਾਰਡਨ, ਰਜੌਰੀ ਗਾਰਡਨ, ਟੈਗੋਰ ਗਾਰਡਨ, ਸੁਭਾਸ਼ ਨਗਰ, ਤਿਲਕ ਨਗਰ, ਜੇਲ੍ਹ ਰੋਡ, ਹਰੀ ਨਗਰ ਤੋਂ ਹੁੰਦਾ ਹੋਇਆ ਗੁਰਦੁਆਰਾ ਛੋਟੇ ਸਾਹਿਬਜ਼ਾਦੇ, ਫ਼ਤਹਿ ਨਗਰ ਪੁੱਜਾ। ਰਸਤੇ ਵਿਚ ਸੰਗਤਾਂ ਨੇ ਉਤਸ਼ਾਹ ਨਾਲ ਨਗਰ ਕੀਰਤਨ ਵਿਚ ਹਾਜ਼ਰੀ ਭਰੀ ਅਤੇ ਕਈ ਥਾਵਾਂ 'ਤੇ ਲੰਗਰ ਆਦਿ ਦੇ ਪ੍ਰਬੰਧ ਵੀ ਕੀਤੇ। ਸੰਗਤਾਂ ਵੱਲੋਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਲਕੀ ਸਾਹਿਬ ਨੂੰ ਸਤਿਕਾਰ ਭੇਟ ਕੀਤਾ ਅਤੇ ਪੰਜ ਪਿਆਰੇ ਤੇ ਨਿਸ਼ਾਨਚੀ ਸਿੰਘਾਂ ਨੂੰ ਗੁਰੂ ਬਖਸ਼ਿਸ਼ ਸਿਰੋਪਾਓ ਦਿੱਤੇ ਗਏ। ਖ਼ਾਲਸਾ ਫ਼ਤਹ ਮਾਰਚ ਦੌਰਾਨ ਸਿੱਖ ਜਰਨੈਲਾਂ ਦੇ ਇਤਿਹਾਸਕ ਸ਼ਸ਼ਤਰਾਂ ਵਾਲੀ ਬੱਸ ਸੰਗਤਾਂ ਲਈ ਵਿਸ਼ੇਸ਼ ਖਿੱਚ ਦਾ ਕੇਂਦਰ ਰਹੀ।

ਖ਼ਾਲਸਾ ਫ਼ਤਹ ਮਾਰਚ ਦੀ ਆਰੰਭਤਾ ਸਮੇਂ ਪੁੱਜੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਨੇ ਸਿੱਖ ਸੰਗਤ ਨੂੰ ਵਧਾਈ ਦਿੰਦਿਆਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਮਹਾਨ ਸਿੱਖ ਜਨਰੈਲ ਸ. ਜੱਸਾ ਸਿੰਘ ਰਾਮਗੜ੍ਹੀਆ ਨੂੰ ਯਾਦ ਕਰਦਿਆਂ ਉਨ੍ਹਾਂ ਦੀ ੩੦੦ ਸਾਲਾ ਜਨਮ ਸ਼ਤਾਬਦੀ ਦੇ ਸਮਾਗਮਾਂ ਦੀ ਸ਼ੁਰੂਆਤ ਦਿੱਲੀ ਤੋਂ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਖ਼ਾਲਸਾ ਪੰਥ ਵੱਲੋਂ ਦਿੱਲੀ ਫਤਿਹ ਸਮੇਂ ਸਰਦਾਰ ਜੱਸਾ ਸਿੰਘ ਦੀ ਭੂਮਿਕਾ ਸਿੱਖ ਇਤਿਹਾਸ ਦਾ ਹਾਸਲ ਹੈ ਇਸੇ ਲਈ ਦਿੱਲੀ ਨੂੰ ਵਿਸ਼ੇਸ਼ ਸਮਾਗਮਾਂ ਲਈ ਚੁਣਿਆ ਗਿਆ ਹੈ। ਉਨ੍ਹਾਂ ਦੱਸਿਆ ਕਿ ਇਸੇ ਤਹਿਤ ਸ਼੍ਰੋਮਣੀ ਕਮੇਟੀ ਵੱਲੋਂ ਦਿੱਲੀ ਵਿਖੇ ਤਿੰਨ ਦਿਨਾਂ ਸਮਾਗਮ ਕੀਤੇ ਜਾ ਰਹੇ ਹਨ। ਉਨ੍ਹਾਂ ਕਿਹਾ ਕਿ ਅੱਜ ਸਮੇਂ ਦੀ ਲੋੜ ਹੈ ਕਿ ਨੌਜੁਆਨਾਂ ਨੂੰ ਸਿੱਖ ਇਤਿਹਾਸ ਅਤੇ ਵਿਰਸੇ ਨਾਲ ਜੋੜਿਆ ਜਾਵੇ, ਜਿਸ ਲਈ ਸ਼ਤਾਬਦੀ ਸਮਾਗਮ ਅਹਿਮ ਭੂਮਿਕਾ ਨਿਭਾਉਂਦੇ ਹਨ। ਉਨ੍ਹਾਂ ਕਿਹਾ ਕਿ ਅੱਜ ਆਰੰਭ ਹੋਏ ਖ਼ਾਲਸਾ ਫ਼ਤਹ ਮਾਰਚ ਵਿਚ ਦਿੱਲੀ ਦੀਆਂ ਵੱਖ-ਵੱਖ ਸਿੱਖ ਜਥੇਬੰਦੀਆਂ ਅਤੇ ਸੰਗਤਾਂ ਵੱਲੋਂ ਭਰਵਾਂ ਸਹਿਯੋਗ ਮਿਲਿਆ ਹੈ। ਉਨ੍ਹਾਂ ਦੱਸਿਆ ਕਿ ਇਹ ਫ਼ਤਹ ਮਾਰਚ ੪ ਮਈ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੁੱਜ ਕੇ ਸੰਪੰਨ ਹੋਵੇਗਾ।

ਫ਼ਤਹ ਮਾਰਚ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਅਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਜਾਗੋ ਪਾਰਟੀ ਦੇ ਪ੍ਰਧਾਨ ਸ. ਮਨਜੀਤ ਸਿੰਘ ਜੀ.ਕੇ, ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਜਨਰਲ ਸਕੱਤਰ ਸ. ਜਗਦੀਪ ਸਿੰਘ ਕਾਹਲੋਂ, ਦਿੱਲੀ ਕਮੇਟੀ ਮੈਂਬਰ ਬੀਬੀ ਰਣਜੀਤ ਕੌਰ, ਸ. ਸੁਖਵਿੰਦਰ ਸਿੰਘ ਬੱਬਰ, ਸ. ਕੁਲਦੀਪ ਸਿੰਘ ਭੋਗਲ, ਸ. ਸੁਖਦੇਵ ਸਿੰਘ ਰਿਆਤ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਕੁਲਦੀਪ ਸਿੰਘ ਰੋਡੇ, ਦਿੱਲੀ ਸਿੱਖ ਮਿਸ਼ਨ ਦੇ ਇੰਚਾਰਜ ਸ. ਸੁਰਿੰਦਰਪਾਲ ਸਿੰਘ ਸੁਮਾਨਾ, ਸ. ਜਸਵੀਰ ਸਿੰਘ ਜੱਸੀ, ਮੈਨੇਜਰ ਸ. ਸੁਖਰਾਜ ਸਿੰਘ, ਇੰਚਾਰਜ ਸ. ਮੇਜਰ ਸਿੰਘ, ਸ. ਮਨਜੀਤ ਸਿੰਘ, ਸ. ਕਰਤਾਰ ਸਿੰਘ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆ ਆਦਿ ਮੌਜੂਦ ਸਨ।

**ਮੁਗਲ ਸਾਮਰਾਜ ਦੇ ਤਖ਼ਤ-ਏ-ਤਾਊਸ ਨੂੰ ਲੈ ਕੇ ਜਾਣ ਦੀਆਂ ਪ੍ਰਦਰਸ਼ਨੀਆਂ ਰਹੀਆਂ ਖਿੱਚ ਦਾ ਕੇਂਦਰ**

ਖ਼ਾਲਸਾ ਫ਼ਤਹ ਮਾਰਚ ਅੰਦਰ ਸਹਿਯੋਗੀ ਸਿੱਖ ਜਥੇਬੰਦੀਆਂ ਵੱਲੋਂ ਤਿਆਰ ਕੀਤੀਆਂ ਦੋ ਪ੍ਰਦਰਸ਼ਨੀਆਂ ਸੰਗਤ ਲਈ ਖਿੱਚ ਦਾ ਕੇਂਦਰ ਰਹੀਆਂ। ਇਹ ਪ੍ਰਦਰਸ਼ਨੀਆਂ ਵਿਸ਼ੇਸ਼ ਗੱਡੀਆਂ 'ਤੇ ਸਜਾ ਕੇ ਨਗਰ ਕੀਰਤਨ ਵਿਚ ਸ਼ਾਮਲ ਕੀਤੀਆਂ ਗਈਆਂ। ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਇਨ੍ਹਾਂ ਪ੍ਰਦਰਸ਼ਨੀਆਂ ਬਾਰੇ ਦੱਸਿਆ ਕਿ ਖ਼ਾਲਸਾ ਫ਼ਤਹ ਮਾਰਚ ਵਿਚ ਸਿੱਖ ਜਰਨੈਲਾਂ ਦੇ ਇਤਿਹਾਸ

ਤੋਂ ਸੰਗਤਾਂ ਨੂੰ ਜਾਣੂ ਕਰਵਾਉਣ ਦੇ ਯਤਨ ਕੀਤੇ ਗਏ ਹਨ। ਪ੍ਰਦਰਸ਼ਨੀਆਂ ਜਰੀਏ ਦਰਸਾਇਆ ਗਿਆ ਕਿ ਕਿਵੇਂ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਤੇ ਸਾਥੀ ਸਿੱਖ ਜਰਨੈਲ ਦਿੱਲੀ ਫ਼ਤਿਹ ਕਰਨ ਉਪਰੰਤ ਮੁਗਲ ਸਾਮਰਾਜ ਦੇ ਤਖ਼ਤ-ਏ-ਤਾਊਸ ਨੂੰ ਧੂਹ ਕੇ ਸ੍ਰੀ ਅੰਮ੍ਰਿਤਸਰ ਸਾਹਿਬ ਲੈ ਗਏ ਸਨ। ਉਨ੍ਹਾਂ ਕਿਹਾ ਕਿ ਇਹ ਸਿੱਖ ਇਤਿਹਾਸ ਦਾ ਹਾਸਲ ਹੈ ਕਿ ਸਿੱਖਾਂ ਨੇ ਮੁਗਲ ਸਾਮਰਾਜ ਦਾ ਉਹ ਤਖ਼ਤ-ਏ-ਤਾਊਸ ਪੁੱਟਿਆ ਜਿਸ ਉੱਤੇ ਬੈਠ ਕੇ ਜਾਬਰ ਬਾਦਸ਼ਾਹ ਹੁਕਮ ਜਾਰੀ ਕਰਦੇ ਸਨ। ਇਹ ਤਖ਼ਤ-ਏ-ਤਾਊਸ ਦੀ ਸਿੱਲ ਸ੍ਰੀ ਅੰਮ੍ਰਿਤਸਰ ਵਿਖੇ ਸ੍ਰੀ ਦਰਬਾਰ ਸਾਹਿਬ ਸਥਿਤ ਬੁੰਗਾ ਰਾਮਗੜ੍ਹੀਆ ਵਿਖੇ ਮੌਜੂਦ ਹੈ।

# ਸ਼੍ਰੋਮਣੀ ਕਮੇਟੀ ਵੱਲੋਂ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਨੂੰ ਸਮਰਪਿਤ ਦਿੱਲੀ ਵਿਖੇ ਵਿਸ਼ਾਲ ਗੁਰਮਤਿ ਸਮਾਗਮ

## ਸਿੱਖ ਵਿਰੋਧੀ ਤਾਕਤਾਂ ਸਿੱਖ ਸੰਸਥਾਵਾਂ ਨੂੰ ਤੋੜਨ ਦੀਆਂ ਘੜ ਰਹੀਆਂ ਹਨ ਸ਼ਾਜ਼ਿਸਾਂ -ਐਡਵੋਕੇਟ ਹਰਜਿੰਦਰ ਸਿੰਘ ਧਾਮੀ

## ਸਿੱਖਾਂ ਨੂੰ ਕਿਸੇ ਤੋਂ ਦੇਸ਼ ਭਗਤੀ ਦਾ ਪ੍ਰਮਾਣ ਪੱਤਰ ਲੈਣ ਦੀ ਲੋੜ ਨਹੀਂ -ਸ. ਸੁਖਬੀਰ ਸਿੰਘ ਬਾਦਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ੩੦੦ ਸਾਲਾ ਜਨਮ ਸ਼ਤਾਬਦੀ ਨੂੰ ਸਮਰਪਿਤ ਬੀਤੀ ਰਾਤ ਦਿੱਲੀ ਸਥਿਤ ਹਰੀਨਗਰ ਦੇ ਡੀਡੀਏ ਗਰਾਊਂਡ ਵਿਖੇ ਵਿਸ਼ਾਲ ਗੁਰਮਤਿ ਸਮਾਗਮ ਕਰਵਾਇਆ ਗਿਆ। ਸਮਾਗਮ ਵਿੱਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਅਤੇ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ ਸਮੇਤ ਪ੍ਰਮੁੱਖ ਸਖ਼ਸ਼ੀਅਤਾਂ ਨੇ ਸ਼ਮੂਲੀਅਤ ਕੀਤੀ। ਗੁਰਮਤਿ ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜੂਰੀ ਰਾਗੀ ਭਾਈ ਸਤਿੰਦਰਬੀਰ ਸਿੰਘ, ਭਾਈ ਸਿਮਰਪ੍ਰੀਤ ਸਿੰਘ, ਭਾਈ ਮਨਪ੍ਰੀਤ ਸਿੰਘ ਕਾਨਪੁਰੀ ਸਮੇਤ ਹੋਰ ਰਾਗੀ ਜਥਿਆਂ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਢਾਡੀ ਗਿਆਨੀ ਤਰਸੇਮ ਸਿੰਘ ਮੋਰਾਂਵਾਲੀ ਦੇ ਜਥੇ ਨੇ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦਾ ਇਤਿਹਾਸ ਸੰਗਤ ਨਾਲ ਸਾਂਝਾ ਕੀਤਾ। ਇਸ ਮੌਕੇ ਪੰਥਕ ਸਖ਼ਸ਼ੀਅਤਾਂ ਨੇ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੇ ਜੀਵਨ ਦੀ ਗੱਲ ਕਰਦਿਆਂ ਸਿੱਖ ਕੌਮ ਦੇ ਮੌਜੂਦਾ ਹਾਲਾਤਾਂ ਅਤੇ ਸਰੋਕਾਰਾਂ ਬਾਰੇ ਵਿਚਾਰਾਂ ਕੀਤੀਆਂ।

ਸਮਾਗਮ ਮੌਕੇ ਸੰਗਤ ਨੂੰ ਸੰਬੋਧਨ ਕਰਦਿਆਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੇ ਕਿਹਾ ਕਿ ਗੁਰੂ ਸਾਹਿਬਾਨ ਨੇ ਸਿੱਖਾਂ ਨੂੰ ਭਗਤੀ ਦੇ ਨਾਲ-ਨਾਲ ਸ਼ਕਤੀ ਨਾਲ ਵੀ ਜੋੜਿਆ ਹੈ, ਜਿਸ 'ਤੇ ਚੱਲਦਿਆਂ ਪੁਰਾਤਨ ਸਿੱਖ ਜਰਨੈਲਾਂ ਨੇ ਜਬਰ ਜੁਲਮ ਦਾ ਕਰੜਾ ਵਿਰੋਧ ਕੀਤਾ ਅਤੇ ਚੜ੍ਹ ਕੇ ਆਏ ਹਮਲਾਵਰਾਂ ਦਾ ਮੁਕਾਬਲਾ ਕਰਦਿਆਂ ਧਾੜਵੀਆਂ ਦੇ ਰਾਹ ਹਮੇਸ਼ਾ ਲਈ ਬੰਦ ਕੀਤੇ। ਸਿੰਘ ਸਾਹਿਬ ਨੇ ਕਿਹਾ ਕਿ ਸਿੱਖ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਵੀ ਅਜਿਹੇ ਸਿੱਖ ਯੋਧਿਆਂ 'ਚੋਂ ਇਕ ਸਨ, ਜਿਨ੍ਹਾਂ ਨੇ ਦੁਨੀਆਂ ਦੇ ਧਾਰਮਿਕ ਇਤਿਹਾਸ ਦਾ ਰੁਖ ਮੋੜਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵਕੇਟ ਹਰਜਿੰਦਰ ਸਿੰਘ ਧਾਮੀ ਨੇ ਸੰਬੋਧਨ ਕਰਦਿਆਂ ਸੰਗਤ ਨੂੰ ਸਿੱਖ ਕੌਮ ਦੇ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਦੀ

ਵਧਾਈ ਦਿੰਦਿਆਂ ਕਿਹਾ ਕਿ ਮੁਗਲ ਹਕੂਮਤ ਨਾਲ ਟੱਕਰ ਲੈਣ ਵਾਲੇ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਸਿੱਖ ਕੌਮ ਦੇ ਮਹਾਨਾਇਕ ਹਨ, ਜਿਨ੍ਹਾਂ ਦੀਆਂ ਪ੍ਰਾਪਤੀਆਂ 'ਤੇ ਕੌਮ ਨੂੰ ਮਾਣ ਹੈ। ਉਨ੍ਹਾਂ ਕਿਹਾ ਕਿ ਆਪਣੇ ਸਾਥੀ ਜਰਨੈਲਾਂ ਨਾਲ ਜਾਲਮ ਮੁਗ਼ਲ ਹਕੂਮਤ ਦਾ ਦਿੱਲੀ ਤਖ਼ਤ ਪੁੱਟ ਕੇ ਲਿਜਾਣਾ ਕੋਈ ਆਮ ਗੱਲ ਨਹੀਂ ਹੈ। ਮੌਜੂਦਾ ਹਾਲਾਤਾਂ ਬਾਰੇ ਗੱਲ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਵਿਰੋਧੀ ਤਾਕਤਾਂ ਸਿੱਖ ਸੰਸਥਾਵਾਂ ਨੂੰ ਤੋੜਨ ਦੀਆਂ ਸ਼ਾਜ਼ਿਸਾਂ ਘੜ੍ਹ ਰਹੀਆਂ ਹਨ, ਜਿਨ੍ਹਾਂ ਤੋਂ ਸੁਚੇਤ ਹੋਣ ਦੀ ਲੋੜ ਹੈ। ਉਨ੍ਹਾਂ ਕਿਹਾ ਸਰਕਾਰੀ ਦਖ਼ਲ ਨਾਲ ਪਹਿਲਾਂ ਪੰਜਾਬ ਤੋਂ ਬਾਹਰਲੇ ਤਖ਼ਤਾਂ ਦੀਆਂ ਕਮੇਟੀਆਂ ਦੀ ਜਗ੍ਹਾ ਬੋਰਡ ਬਣਾਏ, ਫਿਰ ਦਿੱਲੀ ਗੁਰਦੁਆਰਾ ਕਮੇਟੀ 'ਤੇ ਅਸਿੱਧਾ ਕਬਜ਼ਾ ਕੀਤਾ ਅਤੇ ਹੁਣ ਹਰਿਆਣਾ ਲਈ ਵੱਖਰੀ ਗੁਰਦੁਆਰਾ ਕਮੇਟੀ ਬਣਾ ਕੇ ਸਿੱਖ ਸ਼ਕਤੀ ਨੂੰ ਕਮਜ਼ੋਰ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਖ਼ਾਲਸਾ ਸਾਜਣਾ ਦਿਵਸ (ਵਿਸਾਖੀ) ਵਾਲੇ ਦਿਨ ਪੰਜਾਬ ਸਰਕਾਰ ਵੱਲੋਂ ਗੁਰੂ ਘਰਾਂ ਵਿੱਚ ਭਾਰੀ ਪੁਲਿਸ ਬਲ ਤਾਇਨਾਤ ਕਰਕੇ ਕੀਤੀ ਗਈ ਰਾਜਨੀਤੀ ਦੀ ਵੀ ਕਰੜੀ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਖ਼ਾਲਸਾ ਸਾਜਣਾ ਦਿਵਸ ਮੌਕੇ ਸੰਗਤ ਦੀ ਭਾਵਨਾ ਹੁੰਦੀ ਹੈ ਕਿ ਉਹ ਤਖ਼ਤ ਸਾਹਿਬਾਨ 'ਤੇ ਨਤਮਸਤਕ ਹੋ ਕੇ ਅੰਮ੍ਰਿਤਪਾਨ ਕਰੇ, ਪਰ ਸਰਕਾਰ ਵੱਲੋਂ ਇਸ ਦਿਨ ਪੰਜਾਬ ਵਿੱਚ ਸਿਰਜੇ ਗਏ ਦਹਿਸ਼ਤ ਦੇ ਮਾਹੌਲ ਨੇ ਸੰਗਤ ਦੀਆਂ ਭਾਵਨਾਵਾਂ ਨੂੰ ਭਾਰੀ ਸੱਟ ਮਾਰੀ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ਼ਤਾਬਦੀ ਸਮਾਗਮ ਦੀ ਸਫ਼ਲਤਾ ਲਈ ਦਿੱਲੀ ਦੀ ਸੰਗਤ ਦਾ ਧੰਨਵਾਦ ਕਰਦਿਆਂ ੫ ਮਈ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਹੋਣ ਵਾਲੇ ਮੁੱਖ ਸਮਾਗਮ ਵਿੱਚ ਭਰਵੀਂ ਸ਼ਮੂਲੀਅਤ ਕਰਨ ਦਾ ਸੱਦਾ ਦਿੱਤਾ।

ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਕਿਹਾ ਕਿ ਸਿੱਖੀ ਦਾ ਸਿਧਾਂਤ ਸਭ ਤੋਂ ਵੱਧ ਧਰਮ ਨਿਰਪੱਖਤਾ ਵਾਲਾ ਹੈ। ਸਿੱਖ ਕੌਮ ਹਮੇਸ਼ਾ ਹੀ ਸਰਬੱਤ ਦੇ ਭਲੇ ਦੀ ਅਰਦਾਸ ਕਰਦੀ ਹੈ। ਉਨ੍ਹਾਂ ਐਨਸੀਈਆਰਟੀ ਦੇ ਸਿਲੇਬਸ ਵਿੱਚ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਦੀ ਗਲਤ ਵਿਖਾਇਆ ਕਰਦਿਆਂ ਸਿੱਖਾਂ ਨੂੰ ਵੱਖਵਾਦੀ ਵਿਚਾਰਧਾਰਾ ਵਾਲਿਆਂ ਵਜੋਂ ਗਲਤ ਪ੍ਰਚਾਰਣ ਦੀ ਵੀ ਸਖ਼ਤ ਆਲੋਚਨਾ ਕੀਤੀ। ਉਨ੍ਹਾਂ ਕਿਹਾ ਕਿ ਸਿੱਖਾਂ ਨੂੰ ਕਿਸੇ ਤੋਂ ਦੇਸ਼ ਭਗਤੀ ਦਾ ਪ੍ਰਮਾਣ ਪੱਤਰ ਲੈਣ ਦੀ ਲੋੜ ਨਹੀਂ, ਕਿਉਂਕਿ ਦੇਸ਼ ਦੀ ਅਜ਼ਾਦੀ ਅਤੇ ਰੱਖਿਆ ਲਈ ਸਭ ਤੋਂ ਵੱਧ ਕੁਰਬਾਨੀਆਂ ਸਿੱਖਾਂ ਦੀਆਂ ਹਨ। ਸ. ਸੁਖਬੀਰ ਸਿੰਘ ਬਾਦਲ ਨੇ ਕਿਹਾ ਕਿ ਅੱਜ ਸਿੱਖ ਕੌਮ ਦੀਆਂ ਸੰਸਥਾਵਾਂ ਨੂੰ ਕਮਜ਼ੋਰ ਕਰਨ ਦੀਆਂ ਸਾਜ਼ਿਸ਼ਾਂ ਹੋ ਰਹੀਆਂ ਹਨ, ਇਸ ਲਈ ਅੱਜ ਪੰਥ ਵਿਰੋਧੀ ਤਾਕਤਾਂ ਦੀ ਪਛਾਣ ਕਰਨ ਦੀ ਲੋੜ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੇ ਮਹਾਨ ਜਰਨੈਲਾਂ ਦੀਆਂ ਸ਼ਤਾਬਦੀਆਂ ਅਜਿਹਾ ਮੌਕਾ ਹੁੰਦੀਆਂ ਹਨ ਜਦੋਂ ਨੌਜਵਾਨਾਂ ਅੰਦਰ ਆਪਣੇ ਇਤਿਹਾਸ ਅਤੇ ਵਿਰਸੇ ਨੂੰ ਜਾਨਣ ਦਾ ਚਾਅ ਹੁੰਦਾ ਹੈ।

ਸਮਾਗਮ ਦੌਰਾਨ ਸੀਨੀਅਰ ਅਕਾਲੀ ਆਗੂ ਸ. ਬਲਵਿੰਦਰ ਸਿੰਘ ਭੂੰਦੜ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਗੁਰਦੁਆਰਾ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀਕੇ, ਦਿੱਲੀ ਕਮੇਟੀ ਦੇ ਮੈਂਬਰ ਬੀਬੀ ਰਣਜੀਤ ਕੌਰ ਨੇ ਵੀ ਸੰਬੋਧਨ ਕੀਤਾ। ਸਟੇਜ ਦੀ ਸੇਵਾ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ ਨੇ ਨਿਭਾਈ। ਸਮਾਗਮ ਦੌਰਾਨ ਪ੍ਰਮੁੱਖ ਸ਼ਖ਼ਸੀਅਤਾਂ ਦਾ ਸਨਮਾਨ ਵੀ ਕੀਤਾ ਗਿਆ। ਇਸ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਸਿੱਖ ਇਤਿਹਾਸ ਅਤੇ ਸਿੱਖ ਵਿਰਸੇ ਨੂੰ ਦਰਸਾਉਂਦੀ ਚਿੱਤਰ ਪ੍ਰਦਰਸ਼ਨੀ ਦੇ ਨਾਲ-ਨਾਲ ਧਾਰਮਿਕ ਪੁਸਤਕਾਂ ਦੇ ਸਟਾਲ ਵੀ ਲਗਾਏ ਗਏ। ਸੰਗਤ ਲਈ ਲੰਗਰ ਦੇ ਪ੍ਰਬੰਧ ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਵੱਲੋਂ ਕੀਤੇ ਗਏ ਸਨ।

ਸਮਾਗਮ ਵਿੱਚ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ ਕਰੋੜੀ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲੇ, ਬਾਬਾ ਬਚਨ ਸਿੰਘ ਕਾਰ ਸੇਵਾ ਦਿੱਲੀ ਵਾਲੇ, ਬਾਬਾ ਸੁਖਵਿੰਦਰ

ਸਿੰਘ ਭੂਰੀ ਵਾਲੇ, ਬਾਬਾ ਤੇਜਾ ਸਿੰਘ ਨਿਰਮਲੇ ਸੰਪਰਦਾਇ, ਸੀਨੀ: ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਗੁਰਮਿੰਦਰ ਸਿੰਘ ਮਠਾਰੂ, ਦਿੱਲੀ ਕਮੇਟੀ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ, ਸ. ਕੁਲਦੀਪ ਸਿੰਘ ਭੋਗਲ, ਸ. ਸੁਖਦੇਵ ਸਿੰਘ ਰਿਆਤ, ਬੀਬੀ ਮਨਦੀਪ ਕੌਰ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸ. ਕੁਲਦੀਪ ਸਿੰਘ ਰੋੜੇ, ਮੈਨੇਜਰ ਸ. ਸੁਖਰਾਜ ਸਿੰਘ, ਦਿੱਲੀ ਸਿੱਖ ਮਿਸ਼ਨ ਦੇ ਇੰਚਾਰਜ ਸ. ਸੁਰਿੰਦਰਪਾਲ ਸਿੰਘ ਸਮਾਨਾ, ਸ. ਜਸਵੀਰ ਸਿੰਘ ਲੌਂਗੋਵਾਲ, ਇੰਚਾਰਜ ਸ. ਮੇਜਰ ਸਿੰਘ, ਸ. ਮਨਜੀਤ ਸਿੰਘ, ਸ. ਕਰਤਾਰ ਸਿੰਘ, ਸਾਬਕਾ ਮੀਤ ਸਕੱਤਰ ਸ. ਰਾਮ ਸਿੰਘ ਭਿੰਡਰ ਸ਼ਾਮਲ ਸਨ। ੧੮ ਅਪ੍ਰੈਲ

# ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਸ਼ਤਾਬਦੀ ਨੂੰ ਸਮਰਪਿਤ ਦਿੱਲੀ ਵਿਖੇ ਸਮਾਗਮਾਂ ਦੇ ਤੀਜੇ ਦਿਨ ਹੋਈਆਂ ਖਾਲਸਾਈ ਖੇਡਾਂ

## ਨਿਹੰਗ ਸਿੰਘਾਂ ਨੇ ਵਿਖਾਏ ਜੰਗਜੂ ਕਰਤਬ, ਗੱਤਕਾ ਟੀਮਾਂ 'ਚ ਹੋਏ ਮੁਕਾਬਲੇ

ਦਿੱਲੀ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਕੌਮ ਦੇ ਮਹਾਨ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਸਰੀ ਜਨਮ ਸ਼ਤਾਬਦੀ ਨੂੰ ਸਮਰਪਿਤ ਦਿੱਲੀ ਵਿਖੇ ਕਰਵਾਏ ਗਏ ਸਮਾਗਮਾਂ ਤਹਿਤ ਬੀਤੀ ਸ਼ਾਮ ਖਾਲਸਾਈ ਖੇਡਾਂ ਕਰਵਾਈਆਂ ਗਈਆਂ। ਇਸ ਤੋਂ ਪਹਿਲਾਂ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁੱਖੀ ਬਾਬਾ ਬਲਬੀਰ ਸਿੰਘ ੯੬ਵੇਂ ਕਰੋੜੀ ਦੀ ਅਗਵਾਈ ਹੇਠ ਨਿਹੰਗ ਸਿੰਘਾਂ ਨੇ ਜੇਲ੍ਹ ਰੋਡ ਤੋਂ ਮਹੱਲਾ ਸਜਾਇਆ, ਜੋ ਡੀਡੀਏ ਗਰਾਊਂਡ ਦਿੱਲੀ ਵਿਖੇ ਪੁੱਜਾ। ਇਥੇ ਪੁੱਜ ਕੇ ਘੋੜਿਆਂ ਦੀਆਂ ਦੌੜਾਂ ਹੋਈਆਂ ਅਤੇ ਨਿਹੰਗ ਸਿੰਘਾਂ ਨੇ ਜੰਗਜੂ ਕਰਤਬ ਦਿਖਾਏ। ਦੇਸ਼ ਦੇ ਵੱਖ ਵੱਖ ਹਿੱਸਿਆਂ ਤੋਂ ਪੁੱਜੇ ਗੱਤਕਾ ਅਖਾੜਿਆਂ ਨੇ ਪ੍ਰਮੁੱਖ ਸ਼ਖਸੀਅਤਾਂ ਦੀ ਹਾਜਰੀ ਵਿੱਚ ਗਤਕੇ ਦਾ ਪ੍ਰਦਰਸ਼ਨ ਕੀਤਾ। ਗੱਤਕਾ ਮੁਕਾਬਲਿਆਂ ਵਿੱਚ ਹਿੱਸਾ ਲੈਣ ਵਾਲੀਆਂ ਟੀਮਾਂ ਅਤੇ ਜੇਤੂ ਰਹੇ ਖਿਡਾਰੀਆਂ ਨੂੰ ਪ੍ਰਮੁੱਖ ਸਖਸ਼ੀਅਤਾਂ ਨੇ ਸਨਮਾਨਿਤ ਕੀਤਾ। ਇਨ੍ਹਾਂ ਖੇਡਾਂ ਪ੍ਰਤੀ ਦਿੱਲੀ ਦੀਆਂ ਸੰਗਤਾਂ ਵਿੱਚ ਭਾਰੀ ਉਤਸ਼ਾਹ ਸੀ ਅਤੇ ਵੱਡੀ ਗਿਣਤੀ ਵਿੱਚ ਹਾਜ਼ਰ ਸੰਗਤ ਨੇ ਖਾਲਸਾਈ ਖੇਡਾਂ ਦਾ ਅਨੰਦ ਮਾਣਿਆ।

ਖਾਲਸਾਈ ਖੇਡਾਂ ਮੌਕੇ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ ਕਰੋੜੀ, ਸੀਨੀਅਰ ਅਕਾਲੀ ਆਗੂ ਸ. ਹੀਰਾ ਸਿੰਘ ਗਾਬੜੀਆ, ਸ਼੍ਰੋਮਣੀ ਅਕਾਲੀ ਦਲ ਦਿੱਲੀ ਇਕਾਈ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀਕੇ, ਸ਼੍ਰੋਮਣੀ ਕਮੇਟੀ ਮੈਂਬਰ ਬੀਬੀ ਰਣਜੀਤ ਕੌਰ, ਸ ਗੁਰਮਿੰਦਰ ਸਿੰਘ ਮਠਾਰੂ, ਦਿੱਲੀ ਕਮੇਟੀ ਮੈਂਬਰ ਸ. ਸੁਖਵਿੰਦਰ ਸਿੰਘ ਬੱਬਰ, ਸ. ਕੁਲਦੀਪ ਸਿੰਘ ਭੋਗਲ, ਸ. ਸੁਖਦੇਵ ਸਿੰਘ ਰਿਆਤ, ਬੀਬੀ ਮਨਦੀਪ ਕੌਰ ਬਖਸ਼ੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਪਰਮਜੀਤ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲੇ, ਬਾਬਾ ਨਿਹਾਲ ਸਿੰਘ ਸੁਰਸਿੰਘ, ਬਾਬਾ ਮੇਜਰ ਸਿੰਘ ਤਰਨਾ ਦਲ, ਬਾਬਾ ਜੱਸਾ ਸਿੰਘ, ਸ ਜਰਨੈਲ ਸਿੰਘ ਵਿਧਾਇਕ, ਮੈਨੇਜਰ ਸ. ਸੁਖਰਾਜ ਸਿੰਘ, ਦਿੱਲੀ ਸਿੱਖ ਮਿਸ਼ਨ ਦੇ ਇੰਚਾਰਜ ਸ. ਸੁਰਿੰਦਰਪਾਲ ਸਿੰਘ ਸਮਾਨਾ, ਸ. ਜਸਵੀਰ ਸਿੰਘ ਲੌਂਗੋਵਾਲ, ਇੰਚਾਰਜ ਸ. ਮਨਜੀਤ ਸਿੰਘ, ਸ. ਕਰਤਾਰ ਸਿੰਘ, ਸ ਹਰਪਾਲ ਸਿੰਘ ਵਧੀਕ ਮੈਨੇਜਰ ਸ ਨਿਸ਼ਾਨ ਸਿੰਘ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆ ਆਦਿ ਹਾਜ਼ਰ ਸਨ।੧੯ ਅਪ੍ਰੈਲ

# ਸ. ਹਰਮੀਤ ਸਿੰਘ ਕਾਲਕਾ ਵੱਲੋਂ ਦਿੱਲੀ ਸਮਾਗਮਾਂ 'ਚ 3 ਕਰੋੜ ਖਰਚ ਦੇ ਦੋਸ਼ ਨੂੰ ਸ਼੍ਰੋਮਣੀ ਕਮੇਟੀ ਨੇ ਨਕਾਰਿਆ

## ਦਿੱਲੀ ਕਮੇਟੀ ਦੇ ਪ੍ਰਧਾਨ ਸ. ਕਾਲਕਾ ਜਾਣਬੁਝ ਕੇ ਸੰਗਤਾਂ ਵਿਚ ਦੁਬਿਧਾ ਪੈਦਾ ਕਰ ਰਹੇ ਹਨ- ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ

ਅੰਮ੍ਰਿਤਸਰ- ਸਿੱਖ ਕੌਮ ਦੇ ਜਰਨੈਲ ਸਰਦਾਰ ਜੱਸਾ ਸਿੰਘ ਰਾਮਗੜ੍ਹੀਆ ਦੀ ਤੀਜੀ ਜਨਮ ਸ਼ਤਾਬਦੀ ਨੂੰ ਸਮਰਪਿਤ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਦਿੱਲੀ ਵਿਖੇ ਕੀਤੇ ਗਏ ਸਮਾਗਮਾਂ ਦੇ ਖਰਚਿਆਂ ਬਾਰੇ ਦਿੱਲੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਵੱਲੋਂ ਕੀਤੇ ਜਾ ਰਹੇ ਪ੍ਰਚਾਰ ਨੂੰ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਹਾਲਵਾਂ ਨੇ ਗੁੰਮਰਾਹਕੁੰਨ ਕਰਾਰ ਦਿੱਤਾ ਹੈ। ਸ. ਕਾਹਲਵਾਂ ਨੇ ਕਿਹਾ ਹੈ ਕਿ ਦਿੱਲੀ ਕਮੇਟੀ ਦੇ ਪ੍ਰਧਾਨ ਸ. ਕਾਲਕਾ ਤੇ ਜਨਰਲ ਸਕੱਤਰ ਸ. ਜਗਦੀਪ ਸਿੰਘ ਕਾਹਲੋਂ ਆਪਣੇ ਸਿਆਸੀ ਅਕਾਵਾਂ ਨੂੰ ਖ਼ੁਸ਼ ਕਰਨ ਲਈ ਸ਼੍ਰੋਮਣੀ ਕਮੇਟੀ ਖਿਲਾਫ ਗਲਤ ਪ੍ਰਚਾਰ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ੍ਰੀ ਰਕਾਬਗੰਜ ਸਾਹਿਬ ਤੋਂ ਆਰੰਭ ਹੋਏ ਖਾਲਸਾ ਫ਼ਤਹ ਮਾਰਚ ਸਮੇਂ ਇਹ ਆਗੂ ਖ਼ੁਦ ਮੌਜੂਦ ਸਨ।

ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਨੇ ਕਿਹਾ ਸ਼੍ਰੋਮਣੀ ਕਮੇਟੀ ਸਿੱਖ ਕੌਮ ਦੀ ਸਿਰਮੌਰ ਸੰਸਥਾ ਹੈ, ਜੋ ਆਪਣੇ ਜ਼ੁੰਮੇਵਾਰੀ ਬਾਖੂਬੀ ਨਿਭਾਅ ਰਹੀ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਦੇ ਇਤਿਹਾਸ ਨਾਲ ਸਬੰਧਤ ਸ਼ਤਾਬਦੀਆਂ ਨੂੰ ਮਨਾਉਣਾ ਸੰਸਥਾ ਦਾ ਫ਼ਰਜ਼ ਹੈ, ਜਿਸ ਨੂੰ ੧੦੦ ਸਾਲ ਸਫ਼ਰ ਦੌਰਾਨ ਬਾਖੂਬੀ ਨਿਭਾਇਆ ਜਾ ਰਿਹਾ ਹੈ। ਸ. ਕਹਾਲਵਾਂ ਨੇ ਕਿਹਾ ਕਿ ਇੰਝ ਲੱਗ ਰਿਹਾ ਹੈ ਕਿ ਜਿਵੇਂ ਸ. ਕਾਲਕਾ ਰਾਜਸੀ ਹਿੱਤਾਂ ਲਈ ਜਾਣਬੁਝ ਕੇ ਸਿੱਖ ਸੰਗਤਾਂ ਵਿਚ ਦੁਬਿਧਾ ਖੜ੍ਹੀ ਕਰਨ ਦੇ ਯਤਨ ਕਰ ਰਹੇ ਹਨ। ਇਕ ਸੰਸਥਾ ਦੇ ਮੁਖੀ ਹੁੰਦਿਆਂ ਉਨ੍ਹਾਂ ਵੱਲੋਂ ਮਹਾਨ ਯੋਧਿਆਂ ਦੇ ਸ਼ਤਾਬਦੀ ਦਿਹਾੜਿਆਂ ਅਤੇ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਕੀਤੇ ਜਾ ਰਹੇ ਕਾਰਜਾਂ ਵਿਚ ਰਾਜਨੀਤੀ ਕਰਨੀ ਉਚਿਤ ਨਹੀਂ। ਸਕੱਤਰ ਸ. ਕਾਹਲਵਾਂ ਨੇ ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ ਵੱਲੋਂ ਤਿੰਨ ਕਰੋੜ ਖਰਚਣ ਦੀ ਕਹੀ ਗਈ ਗੱਲ ਨੂੰ ਸਿਰੇ ਤੋਂ ਨਕਾਰਦਿਆਂ ਸੰਗਤਾਂ ਨੂੰ ਇਸ ਗੁੰਮਰਾਹਕੁੰਨ ਪ੍ਰਚਾਰ ਸੁਚੇਤ ਰਹਿਣ ਦੀ ਅਪੀਲ ਕੀਤੀ। ਉਨ੍ਹਾਂ ਸ. ਕਾਲਕਾ ਨੂੰ ਸਵਾਲ ਕੀਤਾ ਕਿ ਜੇਕਰ ਉਨ੍ਹਾਂ ਪਾਸ ਤਿੰਨ ਕਰੋੜ ਦੇ ਖਰਚਿਆਂ ਦੇ ਸਬੂਤ ਹਨ ਤਾਂ ਪੇਸ਼ ਕਰਨ, ਨਹੀਂ ਤਾਂ ਜਨਤਕ ਮੁਆਫ਼ੀ ਮੰਗਣ। ਸਕੱਤਰ ਸ. ਕਾਹਲਵਾਂ ਨੇ ਸਪੱਸ਼ਟ ਕੀਤਾ ਕਿ ਸਿੱਖ ਜਰਨੈਲ ਦੀ ਸ਼ਤਾਬਦੀ ਦੇ ਸਮਾਗਮ ਮਨਾਉਣ ਵਿਚ ਵੱਡਾ ਹਿੱਸਾ ਸੰਗਤਾਂ ਤੇ ਸ਼ਰਧਾਲੂਆਂ ਵੱਲੋਂ ਪਾਇਆ ਹੈ। ਕੇਵਲ ਲੋੜੀਂਦੇ ਖਰਚੇ ਹੀ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵੱਲੋਂ ਕੀਤੇ ਗਏ ਹਨ, ਜੋ ਸਿੱਖ ਕੌਮ ਦੀ ਸਰਵਉੱਚ ਸੰਸਥਾ ਦੀ ਜ਼ਿੰਮੇਵਾਰੀ ਬਣਦੀ ਹੈ।

ਉਨ੍ਹਾਂ ਸ. ਕਾਲਕਾ ਦੇ ਸੰਗਤ ਘੱਟ ਹੋਣ ਬਾਰੇ ਇਲਜ਼ਾਮ ਨੂੰ ਵੀ ਕੇਵਲ ਰਾਜਸੀ ਬਿਆਨ ਕਰਾਰ ਦਿੱਤਾ ਅਤੇ ਕਿਹਾ ਕਿ ਪ੍ਰਤੱਖ ਨੂੰ ਪ੍ਰਮਾਣ ਦੀ ਲੋੜ ਨਹੀਂ ਹੈ ਕਿਉਂਕਿ ਸਾਰੇ ਪ੍ਰੋਗਰਾਮ ਸੰਗਤ ਦੀ ਸਹੂਲਤ ਲਈ ਲਾਈਵ ਦਿਖਾਏ ਗਏ ਹਨ। ਸਕੱਤਰ ਧਰਮ ਪ੍ਰਚਾਰ ਕਮੇਟੀ ਨੇ ਕਿਹਾ ਕਿ ਦਿੱਲੀ ਕਮੇਟੀ ਵੱਲੋਂ ਕੀਤੇ ਸਮਾਗਮਾਂ ਵਿਚ ਸੰਗਤ ਦੀ ਘੱਟ ਰਹੀ ਹਾਜ਼ਰੀ ਕਾਰਨ ਸ. ਕਾਲਕਾ ਖਫਾ ਹਨ। ਸ. ਕਾਹਲਵਾਂ ਨੇ ਕਿਹਾ ਕਿ ਦਿੱਲੀ ਕਮੇਟੀ ਦੇ ਪ੍ਰੋਗਰਾਮ ਸਰਕਾਰੀ ਸਨ, ਇਸ ਲਈ ਸੰਗਤ ਨੇ ਸਹਿਯੋਗ ਨਹੀਂ ਕੀਤਾ ਅਤੇ ਸ਼੍ਰੋਮਣੀ ਕਮੇਟੀ ਨੇ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਸਮਾਗਮ ਕੀਤੇ ਹਨ। ੨੦ ਅਪ੍ਰੈਲ

# ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਮਨਾਇਆ ਭਗਤ ਧੰਨਾ ਜੀ ਦਾ ਜਨਮ ਦਿਹਾੜਾ

ਅੰਮ੍ਰਿਤਸਰ- ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਭਗਤ ਧੰਨਾ ਜੀ ਦਾ ਜਨਮ ਦਿਹਾੜਾ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਸਬੰਧੀ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਦੇਵ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ। ਇਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸੰਗਤਾਂ ਨਾਲ ਵਿਚਾਰ ਸਾਂਝੇ ਕਰਦਿਆਂ ਭਗਤ ਧੰਨਾ ਜੀ ਦੇ ਜੀਵਨ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਭਗਤ ਧੰਨਾ ਜੀ ਦਾ ਜੀਵਨ ਸੱਚੀ ਕਿਰਤ ਅਤੇ ਪਰਮਾਤਮਾ 'ਤੇ ਭਰੋਸੇ ਦੀ ਪ੍ਰੇਰਣਾ ਦਿੰਦਾ ਹੈ। ਉਨ੍ਹਾਂ ਸੰਗਤਾਂ ਨੂੰ ਭਗਤ ਜੀ ਦੇ ਜੀਵਨ ਇਤਿਹਾਸ ਤੋਂ ਸੇਧ ਲੈਣ ਦੀ ਅਪੀਲ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਸਮੇਤ ਸੰਗਤਾਂ ਹਾਜ਼ਰ ਸਨ।੨੧ ਅਪ੍ਰੈਲ

# ਅਰੁਨਾਚਲ ਪ੍ਰਦੇਸ਼ 'ਚ ਗੁਰਦੁਆਰੇ ਨੂੰ ਬੋਧੀ ਅਸਥਾਨ 'ਚ ਤਬਦੀਲ ਕਰਨਾ ਸਿੱਖਾਂ 'ਤੇ ਹਮਲਾ- ਐਡਵੋਕੇਟ ਧਾਮੀ

## ਕਿਹਾ- ਸਿੱਖ ਅਸਥਾਨ ਦੀ ਹੋਂਦ ਖ਼ਤਮ ਕਰਨਾ ਸੰਵਿਧਾਨ ਦੇ ਵਿਰੁੱਧ, ਰਾਸ਼ਟਰਪਤੀ ਤੇ ਪ੍ਰਧਾਨ ਮੰਤਰੀ ਦੇਣ ਦਖ਼ਲ

ਅੰਮ੍ਰਿਤਸਰ- ਅਰੁਨਾਚਲ ਪ੍ਰਦੇਸ਼ ਦੇ ਮੇਚੁਕਾ ਵਿਖੇ ਪਹਿਲੇ ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਇਤਿਹਾਸਕ ਅਸਥਾਨ ਨੂੰ ਬੋਧੀ ਅਸਥਾਨ ਵਿਚ ਤਬਦੀਲ ਕੀਤੇ ਜਾਣ ਦਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸਖ਼ਤ ਨੋਟਿਸ ਲਿਆ ਹੈ। ਮੇਚੁਕਾ ਵਿਖੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਯਾਦ ਵਿਚ ਗੁਰਦੁਆਰਾ ਗੁਰੂ ਨਾਨਕ ਤਪੋ ਅਸਥਾਨ ਸਥਿਤ ਹੈ, ਜਿਸ ਨੂੰ ਹਾਲ ਹੀ ਵਿਚ ਬੁੱਧ ਧਰਮ ਦੇ ਅਸਥਾਨ ਦੇ ਰੂਪ ਵਿਚ ਬਦਲ ਦਿੱਤਾ ਗਿਆ ਹੈ। ਲੰਘੀ ੮ ਅਪ੍ਰੈਲ ਨੂੰ ਅਰੁਨਾਚਲ ਪ੍ਰਦੇਸ਼ ਦੇ ਮੁੱਖ ਮੰਤਰੀ ਸ੍ਰੀ ਪੇਮਾ ਖਾਂਡੂ ਨੇ ਸੋਸ਼ਲ ਮੀਡੀਆ 'ਤੇ ਆਪਣੇ ਦੌਰੇ ਦੀਆਂ ਕੁਝ ਤਸਵੀਰਾਂ ਸਾਂਝੀਆਂ ਕੀਤੀਆਂ ਹਨ, ਜਿਸ ਤੋਂ ਸਾਫ਼ ਨਜ਼ਰ ਆ ਰਿਹਾ ਹੈ ਕਿ ਹੁਣ ਇਸ ਸਿੱਖ ਅਸਥਾਨ ਨੂੰ ਬੋਧੀ ਅਸਥਾਨ ਵਜੋਂ ਤਬਦੀਲ ਕੀਤਾ ਜਾ ਚੁੱਕਾ ਹੈ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਹਰਕਤ ਨੂੰ ਸਿੱਖਾਂ 'ਤੇ ਹਮਲਾ ਕਰਾਰ ਦਿੰਦਿਆਂ ਕਿਹਾ ਕਿ ਕਿਸੇ ਵੀ ਧਰਮ ਅਸਥਾਨ ਨੂੰ ਹੋਰ ਧਰਮ ਦੇ ਕੇਂਦਰ ਵਿਚ ਤਬਦੀਲ ਕਰ ਦੇਣਾ ਸੰਵਿਧਾਨ ਦੀ ਧਾਰਾ ੨੫ ਦੀ ਸਿੱਧੀ ਉਲੰਘਣਾ ਹੈ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਨੇ ਮਨੁੱਖਤਾ ਦੀ ਭਲਾਈ ਲਈ ਵੱਖ-ਵੱਖ ਦੇਸ਼ਾਂ ਦੀ ਧਾਰਮਿਕ ਯਾਤਰਾ ਕੀਤੀ ਸੀ, ਜਿਸ ਨੂੰ ਸਿੱਖ ਇਤਿਹਾਸ ਵਿਚ ਉਦਾਸੀਆਂ ਦੇ ਨਾਂ ਨਾਲ ਜਾਣਿਆ ਜਾਂਦਾ ਹੈ। ਇਸੇ ਤਹਿਤ ਹੀ ਗੁਰੂ ਸਾਹਿਬ ਦੇ ਮੇਚੁਕਾ ਵਿਖੇ ਵੀ ਜਾਣ ਦਾ ਹਵਾਲਾ ਮਿਲਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰੂ ਸਾਹਿਬ ਦੀ ਯਾਦ ਵਿਚ ਮੇਚੁਕਾ ਵਿਖੇ ਗੁਰਦੁਆਰਾ ਗੁਰੂ ਨਾਨਕ ਤਪੋ ਅਸਥਾਨ ਸਥਾਪਤ ਸੀ। ਗੁਰਦੁਆਰਾ ਸਾਹਿਬ ਦੇ

ਵਿਕਾਸ ਲਈ ਇਤਿਹਾਸਕਾਰ ਕਰਨਲ ਦਲਵਿੰਦਰ ਸਿੰਘ ਗਰੇਵਾਲ ਨੇ ਅਹਿਮ ਯੋਗਦਾਨ ਪਾਇਆ ਸੀ। ਸ. ਗਰੇਵਾਲ ਨੇ ਭਾਰਤੀ ਫ਼ੌਜ ਦੇ ਸਹਿਯੋਗ ਨਾਲ ਮਾਰਚ ੧੯੮੭ 'ਚ ਇਸ ਗੁਰਦੁਆਰਾ ਸਾਹਿਬ ਨੂੰ ਸੰਗਤ ਅਰਪਣ ਕੀਤਾ ਸੀ। ਪਰੰਤੂ ਦੁੱਖ ਦੀ ਗੱਲ ਹੈ ਕਿ ਹੁਣ ਪਹਿਲੇ ਪਾਤਸ਼ਾਹ ਦੀ ਇਸ ਯਾਦਗਾਰ ਨੂੰ ਖ਼ਤਮ ਕਰਨ ਦੀ ਕੋਝੀ ਹਰਕਤ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਇਹ ਮੰਦਭਾਗਾ ਹੈ ਕਿ ਅਰੁਨਾਚਲ ਪ੍ਰਦੇਸ਼ ਦੇ ਮੁੱਖ ਮੰਤਰੀ ਸਿੱਖਾਂ ਦੇ ਇਸ ਇਤਿਹਾਸਕ ਅਸਥਾਨ 'ਤੇ ਜਾ ਕੇ ਇਸ ਨੂੰ ਬੋਧੀ ਅਸਥਾਨ ਵਜੋਂ ਦਿਖਾ ਰਹੇ ਹਨ। ਇਹ ਕਦਮ ਸਿੱਖ ਭਾਵਨਾਵਾਂ ਨੂੰ ਸੱਟ ਮਾਰਨ ਵਾਲਾ ਹੈ, ਜਿਸ ਦਾ ਹਰ ਪੱਧਰ 'ਤੇ ਕਰੜਾ ਵਿਰੋਧ ਕੀਤਾ ਜਾਵੇਗਾ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਮਾਮਲਾ ਬੇਹੱਦ ਸੰਜੀਦਾ ਹੈ, ਜਿਸ ਵਿਚ ਭਾਰਤ ਦੇ ਰਾਸ਼ਟਰਪਤੀ, ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਅਤੇ ਕੌਮੀ ਘਟਗਿਣਤੀ ਕਮਿਸ਼ਨ ਨੂੰ ਤੁਰੰਤ ਦਖ਼ਲ ਦੇਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਦੇਸ਼ ਅੰਦਰ ਵੱਖ-ਵੱਖ ਥਾਵਾਂ 'ਤੇ ਸਥਿਤ ਸਿੱਖਾਂ ਦੇ ਅਸਥਾਨਾਂ ਨਾਲ ਸਬੰਧਤ ਕਈ ਮਾਮਲੇ ਪਹਿਲਾਂ ਹੀ ਲੰਬਤ ਚਲੇ ਆ ਰਹੇ ਹਨ ਅਤੇ ਹੁਣ ਇਕ ਹੋਰ ਮਾਮਲਾ ਪੈਦਾ ਕਰ ਦਿੱਤਾ ਗਿਆ ਹੈ। ਇਹ ਸਿੱਖਾਂ ਨਾਲ ਵਿਤਕਰੇਬਾਜ਼ੀ ਦੀ ਇਕ ਹੋਰ ਮਿਸਾਲ ਹੈ, ਜਿਸ 'ਤੇ ਭਾਰਤ ਸਰਕਾਰ ਗੌਰ ਕਰੇ ਅਤੇ ਹੱਲ ਵੱਲ ਵਧੇ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਰਾਸ਼ਟਰਪਤੀ ਅਤੇ ਭਾਰਤ ਸਰਕਾਰ ਦੇ ਨੁਮਾਇੰਦਿਆਂ ਨੂੰ ਪੱਤਰ ਲਿਖ ਕੇ ਕਾਰਵਾਈ ਮੰਗੀ ਜਾਵੇਗੀ।੨੨ ਅਪ੍ਰੈਲ

# ਮੋਰਿੰਡਾ 'ਚ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦੇ ਦੋਸ਼ੀ ਖਿਲਾਫ਼ ਹੋਵੇ ਸਖ਼ਤ ਕਾਰਵਾਈ- ਐਡਵੋਕੇਟ ਧਾਮੀ

ਅੰਮ੍ਰਿਤਸਰ- ਮੋਰਿੰਡਾ ਦੇ ਗੁਰਦੁਆਰਾ ਕੋਤਵਾਲੀ ਸਾਹਿਬ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਦਾ ਸਖ਼ਤ ਨੋਟਿਸ ਲੈਂਦਿਆਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੇਅਦਬੀ ਦੇ ਦੋਸ਼ੀ ਵਿਅਕਤੀ ਖਿਲਾਫ਼ ਕਰੜੀ ਕਾਰਵਾਈ ਦੀ ਮੰਗ ਕੀਤੀ ਹੈ। ਉਨ੍ਹਾਂ ਕਿਹਾ ਕਿ ਸ੍ਰੀ ਗੁਰੂ ਗ੍ਰੰਥ ਸਾਹਿਬ ਸਿੱਖਾਂ ਲਈ ਬੇਹੱਦ ਸਤਿਕਾਰਤ ਹਨ, ਪਰੰਤੂ ਦੁੱਖ ਦੀ ਗੱਲ ਹੈ ਕਿ ਬੇਅਦਬੀ ਦੀਆਂ ਘਟਨਾਵਾਂ ਰੁਕਣ ਦਾ ਨਾਂ ਨਹੀਂ ਲੈ ਰਹੀਆਂ। ਉਨ੍ਹਾਂ ਕਿਹਾ ਕਿ ਸਰਕਾਰ ਵੱਲੋਂ ਦੋਸ਼ੀਆਂ ਖਿਲਾਫ਼ ਢਿੱਲੀ ਕਾਰਵਾਈ ਕਰਕੇ ਬੇਅਦਬੀ ਕਰਨ ਵਾਲਿਆਂ ਦੇ ਹੌਂਸਲੇ ਵੱਧ ਰਹੇ ਹਨ। ਜੇਕਰ ਮਿਸਾਲੀ ਸਜ਼ਾਵਾਂ ਦਿੱਤੀਆਂ ਜਾਣ ਤਾਂ ਕਿਸੇ ਦੀ ਅਜਿਹਾ ਘਿਨੌਣਾ ਅਪਰਾਧ ਕਰਨ ਦੀ ਹਿੰਮਤ ਨਾ ਪਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਜੇਕਰ ਬੇਅਦਬੀ ਕਰਨ ਵਾਲੇ ਫੜ੍ਹੇ ਗਏ ਕਿਸੇ ਵਿਅਕਤੀ ਖਿਲਾਫ ਸੰਗਤ ਵਿਚ ਗੁੱਸਾ ਉੱਠਦਾ ਹੈ ਤਾਂ ਅਕਸਰ ਹੀ ਕਾਨੂੰਨ ਦਾ ਹਵਾਲਾ ਦੇ ਕੇ ਉਸ ਨੂੰ ਬਚਾ ਲਿਆ ਜਾਂਦਾ ਹੈ, ਜਦਕਿ ਦੂਸਰੇ ਪਾਸੇ ਪੁਲਿਸ ਵੱਲੋਂ ਢਿੱਲੀ ਕਾਰਵਾਈ ਨਾਲ ਦੋਸ਼ੀ ਕੁਝ ਚਿਰ ਮਗਰੋਂ ਬਾਹਰ ਆ ਜਾਂਦੇ ਹਨ। ਇਹ ਸਰਕਾਰਾਂ ਲਈ ਵੱਡਾ ਸਵਾਲ ਹੈ, ਜਿਸ ਤੋਂ ਉਹ ਬਚ ਨਹੀਂ ਸਕਦੀਆਂ।

ਐਡਵੋਕੇਟ ਧਾਮੀ ਨੇ ਕਿਹਾ ਕਿ ਮੋਰਿੰਡਾ ਵਿਖੇ ਬੇਅਦਬੀ ਦੀ ਘਟਨਾ ਰੂਹ ਨੂੰ ਝੰਜੋੜਨ ਵਾਲੀ ਹੈ, ਜਿਸ ਦੇ ਦੋਸ਼ੀ ਨੇ ਸ਼ਰ੍ਹੇਆਮ ਆ ਕੇ ਗੁਰੂ ਸਾਹਿਬ ਦਾ ਅਪਮਾਨ ਕੀਤਾ ਹੈ। ਇਸ ਵਿਅਕਤੀ ਨੂੰ ਕਿਸੇ ਵੀ ਹਾਲਤ ਵਿਚ ਬਖ਼ਸ਼ਿਆ ਨਹੀਂ ਜਾਣਾ ਚਾਹੀਦਾ ਅਤੇ ਪੁਲਿਸ ਪ੍ਰਸ਼ਾਸਨ ਨੂੰ ਕਰੜੀ ਕਾਰਵਾਈ ਕਰਕੇ ਇਕ ਮਿਸਾਲ ਕਾਇਮ ਕਰਨੀ ਚਾਹੀਦੀ ਹੈ। ਉਨ੍ਹਾਂ ਇਹ ਵੀ ਕਿਹਾ ਕਿ ਮਾਮਲੇ ਦੀ ਗੰਭੀਰ ਜਾਂਚ ਕੀਤੀ ਜਾਵੇ ਤਾਂ ਜੋ ਬੇਅਦਬੀ ਦੇ ਪਿੱਛੇ ਕੰਮ ਕਰਦੀਆਂ ਸ਼ਕਤੀਆਂ ਸਾਹਮਣੇ ਆ ਸਕਣ। ਐਡਵੋਕੇਟ ਧਾਮੀ ਨੇ ਆਖਿਆ ਕਿ ਜੇਕਰ ਸਰਕਾਰ ਅਤੇ ਪੁਲਿਸ ਨੇ ਪਰਦਾ ਪਾਉਣ ਦੀ ਕੋਸ਼ਿਸ਼ ਕੀਤੀ ਤਾਂ ਠੀਕ ਨਹੀਂ ਹੋਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਫਰੀਦਕੋਟ ਦੇ ਪਿੰਡ ਗੋਲੇਵਾਲਾ ਵਿਚ ਗੁਟਕਾ ਸਾਹਿਬ ਦੇ ਪਾਵਨ ਅੰਗ ਖਿਲਾਰਨ ਦੀ ਘਟਨਾ ਦੀ ਵੀ ਨਿਖੇਧੀ ਕੀਤੀ ਹੈ। ਉਨ੍ਹਾਂ ਕਿਹਾ ਕਿ ਇਸ ਘਟਨਾ ਵਿਚ ਵੀ ਸ਼ਰੇਆਮ ਬੇਅਦਬੀ ਕੀਤੀ ਗਈ ਹੈ, ਜਿਸ ਦੀਆਂ ਤਸਵੀਰਾਂ ਸੀਸੀਟੀਵੀ ਵਿਚ ਵੀ ਕੈਦ ਹੋਈਆਂ ਹਨ। ਉਨ੍ਹਾਂ ਕਿਹਾ ਕਿ ਦੋਸ਼ੀ ਭਾਵੇਂ ਕਿਸੇ ਵੀ ਧਰਮ ਜਾਂ ਫਿਰਕੇ ਨਾਲ ਸਬੰਧਤ ਹੋਵੇ ਬਖ਼ਸ਼ਿਆ ਨਹੀਂ ਜਾਣਾ ਚਾਹੀਦਾ। ਉਨ੍ਹਾਂ ਮੰਗ ਕੀਤੀ ਕਿ ਫਿਰਕੂ ਮਾਹੌਲ ਪੈਦਾ ਕਰਨ ਅਤੇ ਸਿੱਖਾਂ ਦੀਆਂ ਭਾਵਨਾਵਾਂ ਦਾ ਕਤਲ ਕਰਨ ਵਾਲੇ ਲੋਕਾਂ ਤੋਂ ਸਖ਼ਤੀ ਨਾਲ ਪੁਛਗਿਛ ਕੀਤੀ ਜਾਵੇ, ਤਾਂ ਜੋ ਇਸ ਵਰਤਾਰੇ ਦੇ ਮੁੱਖ ਦੋਸ਼ੀਆਂ ਨੂੰ ਹੱਥ ਪਾਇਆ ਜਾ ਸਕੇ।੨੪ ਅਪ੍ਰੈਲ

# ਕਾਨ੍ਹਪੁਰ ਨਿਵਾਸੀ ਸ. ਰਣਜੀਤ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਲਈ 9 ਲੱਖ 50 ਹਜ਼ਾਰ ਰੁਪਏ ਤੇ ਸਰਾਵਾਂ ਲਈ 500 ਚਾਂਦਰਾਂ ਕੀਤੀਆਂ ਭੇਟ

## ਸਕੱਤਰ ਸ. ਪ੍ਰਤਾਪ ਸਿੰਘ ਵੱਲੋਂ ਸ਼ਰਧਾਲੂ ਪਰਿਵਾਰ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ-ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਸੰਗਤਾਂ ਵੱਲੋਂ ਸ਼ਰਧਾ ਤੇ ਸਤਿਕਾਰ ਭੇਟ ਕਰਦਿਆਂ ਸੇਵਾਵਾਂ ਵਿਚ ਹਿੱਸਾ ਪਾਇਆ ਜਾਂਦਾ ਹੈ। ਇਸੇ ਤਹਿਤ ਅੱਜ ਉੱਤਰ ਪ੍ਰਦੇਸ਼ ਦੇ ਕਾਨ੍ਹਪੁਰ ਨਿਵਾਸੀ ਸ. ਰਣਜੀਤ ਸਿੰਘ ਨੇ ਆਪਣੇ ਧਰਮ ਪਤਨੀ ਬੀਬੀ ਕੁਲਵੰਤ ਕੌਰ ਦੀ ਯਾਦ 'ਚ ੯ ਲੱਖ ੫੦ ਹਜ਼ਾਰ ਰੁਪਏ, ਸਰਾਵਾਂ ਲਈ ੫੦੦ ਚਾਂਦਰਾਂ ਅਤੇ ਗੁਰੂ ਕੇ ਲੰਗਰਾਂ ਲਈ ਰਸਦਾਂ ਭੇਟ ਕੀਤੀਆਂ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਰੋਜ਼ਾਨਾ ਲੱਖਾਂ ਦੀ ਗਿਣਤੀ ਸੰਗਤ ਨਤਮਸਤਕ ਹੁੰਦੀ ਹੈ ਅਤੇ ਆਪਣੀ ਸ਼ਰਧਾ ਅਨੁਸਾਰ ਭੇਟਾਵਾਂ ਅਰਪਤ ਕਰਦੀ ਹੈ। ਉਨ੍ਹਾਂ ਕਿਹਾ ਕਿ ਅੱਜ ਗੁਰੂ ਘਰ ਦੇ ਸ਼ਰਧਾਲੂ ਸ. ਰਣਜੀਤ ਸਿੰਘ ਆਪਣੇ ਪਰਿਵਾਰ ਸਮੇਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨਾਂ ਲਈ ਆਏ ਸਨ, ਜਿਨ੍ਹਾਂ ਨੇ ਆਪਣੀ ਪਤਨੀ ਬੀਬੀ ਕੁਲਵੰਤ ਕੌਰ ਦੀ ਯਾਦ ਵਿਚ ੭ ਲੱਖ ੫੦ ਹਜ਼ਾਰ ਰੁਪਏ ਦੀ ਰਾਸ਼ੀ ਦਾ ਚੈੱਕ ਅਤੇ ੨ ਲੱਖ ਰੁਪਏ ਨਕਦ ਦਿੱਤੇ ਹਨ। ਉਨ੍ਹਾਂ ਦੱਸਿਆ ਕਿ ਇਨ੍ਹਾਂ ਵੱਲੋਂ ਸਰਾਵਾਂ ਲਈ ੫੦੦ ਚਾਂਦਰਾਂ ਅਤੇ ਲੰਗਰ ਲਈ ਵੀ ਰਸਦਾਂ ਭੇਟ ਕੀਤੀਆਂ ਗਈਆਂ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸਕੱਤਰ ਸ. ਪ੍ਰਤਾਪ ਸਿੰਘ ਤੇ ਵਧੀਕ ਮੈਨੇਜਰ ਸ. ਗੁਰਪ੍ਰੀਤ ਸਿੰਘ ਨੇ ਸ. ਰਣਜੀਤ ਸਿੰਘ ਤੇ ਉਨ੍ਹਾਂ ਦੇ ਪਰਿਵਾਰ ਨੂੰ ਗੁਰੂ ਬਖ਼ਸ਼ਿਸ਼ ਸਿਰੋਪਾਓ ਅਤੇ ਸ੍ਰੀ ਦਰਬਾਰ ਸਾਹਿਬ ਦੀ ਤਸਵੀਰ ਦੇ ਕੇ ਸਨਮਾਨਿਤ ਕੀਤਾ।੨੫ ਅਪ੍ਰੈਲ

# ਸ੍ਰੀ ਗੁਰੂ ਨਾਨਕ ਦੇਵ ਜੀ ਦੇ ਗੁਰਦੁਆਰਾ ਸਾਹਿਬ ਨੂੰ ਬੋਧੀ ਅਸਥਾਨ 'ਚ ਤਬਦੀਲ ਕਰਨ ਦਾ ਮਾਮਲਾ

## -ਸ਼੍ਰੋਮਣੀ ਕਮੇਟੀ ਦਾ ਉੱਚ ਪੱਧਰੀ ਵਫ਼ਦ ਜਾਵੇਗਾ ਅਰੁਨਾਚਲ ਪ੍ਰਦੇਸ਼

## -ਐਨਸੀਈਆਰਟੀ ਦੀਆਂ ਪੁਸਤਕਾਂ 'ਚ ਸਿੱਖ ਇਤਿਹਾਸ ਨੂੰ ਗਲਤ ਪੇਸ਼ ਕਰਨ ਦੇ ਮਾਮਲੇ ਸਬੰਧੀ ਵੀ ਬਣਾਈ ਕਮੇਟੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਅਰੁਨਾਚਲ ਪ੍ਰਦੇਸ਼ ਦੇ ਮੇਚੁਕਾ ਵਿਖੇ ਪਹਿਲੇ

ਪਾਤਸ਼ਾਹ ਸ੍ਰੀ ਗੁਰੂ ਨਾਨਕ ਦੇਵ ਜੀ ਨਾਲ ਸਬੰਧਤ ਗੁਰਦੁਆਰਾ ਸਾਹਿਬ ਨੂੰ ਬੋਧੀ ਅਸਥਾਨ 'ਚ ਤਬਦੀਲ ਕਰਨ ਦੇ ਮਾਮਲੇ 'ਤੇ ਇਕ ਵਫ਼ਦ ਭੇਜਣ ਦੀ ਕਾਰਵਾਈ ਆਰੰਭੀ ਹੈ। ਬੀਤੇ ਦਿਨੀਂ ਮਾਮਲਾ ਸਾਹਮਣੇ ਆਉਣ ਮਗਰੋਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਸ ਦੀ ਕਰੜੀ ਨਿੰਦਾ ਕਰਦਿਆਂ ਸਰਕਾਰ ਪਾਸੋਂ ਕਾਰਵਾਈ ਦੀ ਮੰਗ ਕੀਤੀ ਸੀ। ਇਸੇ ਤਹਿਤ ਹੀ ਹੁਣ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਇਕ ਉੱਚ ਪੱਧਰੀ ਵਫ਼ਦ ਭੇਜਣ ਦਾ ਫੈਸਲਾ ਕੀਤਾ ਹੈ। ਅਰੁਨਾਚਲ ਪ੍ਰਦੇਸ਼ ਭੇਜੇ ਜਾਣ ਵਾਲੇ ਇਸ ਵਫ਼ਦ ਵਿਚ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸਿੱਖ ਇਤਿਹਾਸਕਾਰ ਕਰਨਲ ਦਲਵਿੰਦਰ ਸਿੰਘ ਗਰੇਵਾਲ ਨੂੰ ਸ਼ਾਮਲ ਕੀਤਾ ਗਿਆ ਹੈ, ਜਦਕਿ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ ਨੂੰ ਕੋਆਰਡੀਨੇਟਰ ਲਗਾਇਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਦੇ ਓਐਸਡੀ ਸ. ਸਤਬੀਰ ਸਿੰਘ ਨੇ ਇਸ ਬਾਰੇ ਜਾਣਕਾਰੀ ਦਿੰਦਿਆਂ ਦੱਸਿਆ ਕਿ ਸਿੱਖ ਅਸਥਾਨ ਦੀ ਹੋਂਦ ਨੂੰ ਖ਼ਤਮ ਕਰਨਾ ਬੇਹੱਦ ਚਿੰਤਾਜਨਕ ਹੈ, ਜਿਸ ਨੂੰ ਵੇਖਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਥਾਨਕ ਪੱਧਰ 'ਤੇ ਜਾ ਕੇ ਜਾਂਚ ਪੜਤਾਲ ਲਈ ਉੱਚ ਪੱਧਰੀ ਵਫ਼ਦ ਭੇਜਣ ਦਾ ਫੈਸਲਾ ਲਿਆ ਹੈ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਦਾ ਵਫ਼ਦ ਮੇਚੁਕਾ ਵਿਖੇ ਜਾ ਕੇ ਸਬੰਧਤ ਅਸਥਾਨ ਦੀ ਮੌਜੂਦਾ ਸਥਿਤੀ ਦਾ ਜਾਇਜ਼ਾ ਲੈਣ ਦੇ ਨਾਲ-ਨਾਲ ਅਰੁਨਾਚਲ ਪ੍ਰਦੇਸ਼ ਦੀ ਸਰਕਾਰ ਦੇ ਨੁਮਾਇੰਦਿਆਂ ਨਾਲ ਮਾਮਲੇ ਸਬੰਧੀ ਗੱਲਬਾਤ ਵੀ ਕਰੇਗਾ। ਉਨ੍ਹਾਂ ਦੱਸਿਆ ਕਿ ਇਸ ਕਮੇਟੀ ਵਿਚ ਸ਼੍ਰੋਮਣੀ ਕਮੇਟੀ ਦੇ ਉੱਚ ਅਹੁਦੇਦਾਰ, ਕਾਨੂੰਨੀ ਮਾਹਿਰ ਅਤੇ ਸਿੱਖ ਵਿਦਵਾਨ ਸ਼ਾਮਲ ਕੀਤੇ ਗਏ ਹਨ, ਤਾਂ ਜੋ ਹਰ ਪੱਖ ਤੋਂ ਮਾਮਲੇ ਦੀ ਜਾਂਚ ਕੀਤੀ ਜਾ ਸਕੇ।

ਓਐਸਡੀ ਸ. ਸਤਬੀਰ ਸਿੰਘ ਨੇ ਇਹ ਵੀ ਦੱਸਿਆ ਕਿ ਐਨਸੀਈਆਰਟੀ ਦੀਆਂ ਪੁਸਤਕਾਂ ਵਿਚ ਸਿੱਖ ਇਤਿਹਾਸ ਬਾਰੇ ਗਲਤ ਜਾਣਕਾਰੀ ਦੇ ਮਸਲੇ 'ਤੇ ਵੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਕ ਕਮੇਟੀ ਬਣਾਈ ਹੈ। ਇਸ ਵਿਚ ਖ਼ਾਲਸਾ ਕਾਲਜ ਸੀਨੀਅਰ ਸੈਕੰਡਰੀ ਸਕੂਲ ਦੇ ਪ੍ਰਿੰਸੀਪਲ ਸਿੱਖ ਵਿਦਵਾਨ ਡਾ. ਇੰਦਰਜੀਤ ਸਿੰਘ ਗੋਗੋਆਣੀ, ਜਥੇਦਾਰ ਗੁਰਚਰਨ ਸਿੰਘ ਟੌਹੜਾ ਗੁਰਮਤਿ ਇੰਸਟੀਚਿਊਟ ਬਹਾਦਰਗੜ੍ਹ ਪਟਿਆਲਾ ਦੇ ਡਾਇਰੈਕਟਰ ਡਾ. ਚਮਕੌਰ ਸਿੰਘ ਅਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਯੂਨੀਵਰਸਿਟੀ ਸ੍ਰੀ ਫ਼ਤਹਿਗੜ੍ਹ ਸਾਹਿਬ ਦੇ ਇਤਿਹਾਸ ਵਿਭਾਗ ਦੇ ਮੁੱਖੀ ਨੂੰ ਲਿਆ ਗਿਆ ਹੈ। ਇਸ ਕਮੇਟੀ ਨੂੰ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਇੰਚਾਰਜ ਡਾ. ਜੋਗੇਸ਼ਵਰ ਸਿੰਘ ਕੋਆਰਡੀਨੇਟ ਕਰਨਗੇ। ਦੱਸਣਯੋਗ ਹੈ ਕਿ ਐਨਸੀਈਆਰਟੀ ਦੀ ਪੁਸਤਕ ਵਿਚ ਸ੍ਰੀ ਅਨੰਦਪੁਰ ਸਾਹਿਬ ਦੇ ਮਤੇ ਨੂੰ ਵੱਖਵਾਦੀ ਦਰਸਾਉਣ ਦਾ ਮਾਮਲਾ ਸਾਹਮਣੇ ਆਇਆ ਸੀ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਨੇ ਇਹ ਕਮੇਟੀ ਗਠਤ ਕੀਤੀ ਹੈ। ਇਹ ਵੀ ਦੱਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਵੱਲੋਂ ਇਸ ਤੋਂ ਪਹਿਲਾਂ ਮਾਮਲੇ ਦਾ ਨੋਟਿਸ ਲੈਂਦਿਆਂ ਭਾਰਤ ਸਰਕਾਰ ਦੇ ਸਿੱਖਿਆ ਮੰਤਰੀ, ਸਿੱਖਿਆ ਸਕੱਤਰ ਅਤੇ ਐਨਸੀਈਆਰਟੀ ਦੇ ਡਾਇਰੈਕਟਰ ਨੂੰ ਪੱਤਰ ਵੀ ਲਿਖੇ ਜਾ ਚੁੱਕੇ ਹਨ।੨੫ ਅਪ੍ਰੈਲ

# ਸ਼੍ਰੋਮਣੀ ਅਕਾਲੀ ਦਲ ਦੇ ਸਰਪ੍ਰਸਤ ਸ. ਪ੍ਰਕਾਸ਼ ਸਿੰਘ ਬਾਦਲ ਦੇ ਚਲਾਣੇ 'ਤੇ ਐਡਵੋਕੇਟ ਧਾਮੀ ਨੇ ਕੀਤਾ ਦੁੱਖ ਪ੍ਰਗਟ

## ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼ੋਕ ਸਭਾ ਦੌਰਾਨ ਸ. ਪ੍ਰਕਾਸ਼ ਸਿੰਘ ਬਾਦਲ ਨੂੰ ਦਿੱਤੀ ਸ਼ਰਧਾਂਜਲੀ

ਅੰਮ੍ਰਿਤਸਰ- ਸ਼੍ਰੋਮਣੀ ਅਕਾਲੀ ਦਲ ਦੇ ਸਰਪ੍ਰਸਤ ਅਤੇ ਪੰਜਾਬ ਦੇ ਪੰਜ ਵਾਰ ਮੁੱਖ ਮੰਤਰੀ ਰਹੇ

ਸ. ਪ੍ਰਕਾਸ਼ ਸਿੰਘ ਬਾਦਲ ਦੇ ਅਕਾਲ ਚਲਾਣਾ ਕਰ ਜਾਣ 'ਤੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼ੋਕ ਸਭਾ ਕਰਕੇ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਮਗਰੋਂ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਬਾਅਦ ਦੁਪਹਿਰ ਬੰਦ ਕਰ ਦਿੱਤੇ ਗਏ, ਜੋ ਭਲਕੇ ੨੭ ਅਪ੍ਰੈਲ ਨੂੰ ਵੀ ਬੰਦ ਰਹਿਣਗੇ। ਸ਼੍ਰੋਮਣੀ ਕਮੇਟੀ ਦੇ ਦਫ਼ਤਰ ਵਿਖੇ ਸਮੂਹ ਮੁਲਾਜ਼ਮਾਂ ਵੱਲੋਂ ਕੀਤੀ ਸ਼ੋਕ ਸਭਾ ਦੌਰਾਨ ਮੂਲਮੰਤਰ ਅਤੇ ਗੁਰਮੰਤਰ ਦੇ ਜਾਪ ਮਗਰੋਂ ਅਰਦਾਸ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅਧਿਕਾਰੀਆਂ ਨੇ ਸ. ਪ੍ਰਕਾਸ਼ ਸਿੰਘ ਬਾਦਲ ਦੀਆਂ ਪੰਥਕ ਸੇਵਾਵਾਂ ਨੂੰ ਯਾਦ ਕੀਤਾ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਕਿਹਾ ਕਿ ਸ. ਪ੍ਰਕਾਸ਼ ਸਿੰਘ ਬਾਦਲ ਸਿੱਖ ਸਿਆਸਤ ਦੇ ਉੱਘੇ ਆਗੂ ਸਨ, ਜਿਨ੍ਹਾਂ ਨੇ ਹਮੇਸ਼ਾ ਹੀ ਪੰਜਾਬ ਦੇ ਲੋਕਾਂ ਲਈ ਕਾਰਜ ਕੀਤੇ। ਸ਼ੋਕ ਸਭਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੋਂ ਇਲਾਵਾ ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਿਜੈ ਸਿੰਘ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ ਸਮੇਤ ਸਮੂਹ ਮੁਲਾਜ਼ਮ ਹਾਜ਼ਰ ਸਨ।

ਇਸੇ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਪ੍ਰਕਾਸ਼ ਸਿੰਘ ਬਾਦਲ ਦੇ ਅਕਾਲ ਚਲਾਣੇ ਨੂੰ ਪੰਥਕ ਸਿਆਸਤ ਲਈ ਵੱਡਾ ਘਾਟਾ ਕਰਾਰ ਦਿੱਤਾ ਹੈ। ਉਨ੍ਹਾਂ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨਾਲ ਦੁੱਖ ਸਾਂਝਾ ਕਰਦਿਆਂ ਕਿਹਾ ਕਿ ਸ. ਪ੍ਰਕਾਸ਼ ਸਿੰਘ ਬਾਦਲ ਇਕ ਲੋਕ ਨਾਇਕ ਸਨ, ਜਿਨ੍ਹਾਂ ਨੇ ਸੂਬੇ ਦੇ ਸਰਬਪੱਖੀ ਵਿਕਾਸ ਅਤੇ ਭਾਈਚਾਰਕ ਸਾਂਝ ਲਈ ਵੱਡਾ ਯੋਗਦਾਨ ਪਾਇਆ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਬਾਦਲ ਨੇ ਪੰਥਕ ਸਿਆਸਤ ਨੂੰ ਦਿਲ ਤੋਂ ਲਿਆ ਅਤੇ ਕਈ ਮਿਸਾਲੀ ਕਾਰਜ ਕੀਤੇ। ਉਨ੍ਹਾਂ ਵੱਲੋਂ ਪੰਜਾਬ ਦੇ ਵਿਕਾਸ ਦੇ ਨਾਲ-ਨਾਲ ਸਿੱਖ ਧਰਮ ਇਤਿਹਾਸ ਨਾਲ ਸਬੰਧਤ ਯਾਦਗਾਰਾਂ ਕਾਇਮ ਕਰਕੇ ਲੋਕਾਂ ਅਤੇ ਖਾਸਕਰ ਨਵੀਂ ਪੀੜ੍ਹੀ ਨੂੰ ਵਿਰਾਸਤ ਨਾਲ ਜੋੜਨ ਲਈ ਕੀਤੇ ਨਿੱਗਰ ਉਪਰਾਲੇ ਵੱਡੇ ਮਹੱਤਵ ਵਾਲੇ ਹਨ। ਸ. ਬਾਦਲ ਵੱਲੋਂ ਕਈ ਦਹਾਕੇ ਰਾਜਨੀਤੀ ਵਿਚ ਬਣੇ ਰਹਿਣਾ ਅਤੇ ਅਕਾਲੀ ਸਿਆਸਤ ਨੂੰ ਭਰਪੂਰ ਅਗਵਾਈ ਦੇਣਾ ਉਨ੍ਹਾਂ ਦਾ ਹਾਸਲ ਆਖਿਆ ਜਾ ਸਕਦਾ ਹੈ।੨੬ ਅਪ੍ਰੈਲ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਿੰਡ ਸ਼ਹੂਰ ਕਲਾਂ 'ਚ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਕੀਤੀ ਸਖ਼ਤ ਨਿੰਦਾ

ਅੰਮ੍ਰਿਤਸਰ- ਗੁਰਦਾਸਪੁਰ ਜ਼ਿਲ੍ਹੇ ਪਿੰਡ ਸ਼ਹੂਰ ਕਲਾਂ 'ਚ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦੀ ਹੋਈ ਬੇਅਦਬੀ ਦੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪੰਜਾਬ ਵਿਚ ਗੁਰਬਾਣੀ ਦੀ ਬੇਅਦਬੀ ਦੀਆਂ ਘਟਨਾਵਾਂ ਦਾ ਲਗਾਤਾਰ ਵਾਪਰਨਾ ਵੱਡੀ ਚਿੰਤਾ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਅਜਿਹੀਆਂ ਘਟਨਾਵਾਂ ਵਾਪਰਨ ਨਾਲ ਸਿੱਖ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪੁੱਜਦੀ ਹੈ ਅਤੇ ਪੰਜਾਬ ਦਾ ਸ਼ਾਂਤ ਮਾਹੌਲ ਖਰਾਬ ਹੁੰਦਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਬੇਅਦਬੀ ਦੇ ਦੋਸ਼ੀ ਫੜ੍ਹੇ ਜਾਣ 'ਤੇ ਵੀ ਸਰਕਾਰਾਂ ਦੀ ਢਿੱਲੀ ਕਾਰਗੁਜ਼ਾਰੀ ਕਾਰਨ ਸਜ਼ਾਵਾਂ ਤੋਂ ਬਚ ਜਾਂਦੇ ਹਨ, ਜਿਸ ਨਾਲ ਅਜਿਹੇ ਅਨਸਰਾਂ ਦੇ ਹੌਂਸਲੇ ਹੋਰ ਵੱਧਦੇ ਹਨ। ਉਨ੍ਹਾਂ ਕਿਹਾ ਕਿ ਗੁਰਬਾਣੀ ਮਨੁੱਖ ਨੂੰ ਜੀਵਨ ਦਾ ਰਾਹ ਦਰਸਾਉਂਦੀ ਹੈ। ਗੁਰਬਾਣੀ ਦੀ ਬੇਅਦਬੀ ਕਰਨ ਵਾਲਿਆਂ ਲਈ ਸਖ਼ਤ ਸਜ਼ਾ ਦਾ ਪ੍ਰਬੰਧ ਹੋਣਾ ਜ਼ਰੂਰੀ ਹੈ, ਤਾਂ ਜੋ

ਅਜਿਹੀਆਂ ਘਟਨਾਵਾਂ ਨਾ ਵਾਪਰਨ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਆਪਣੇ ਘਰਾਂ ਵਿਚ ਰੱਖੇ ਗੁਰਬਾਣੀ ਦੇ ਪਾਵਨ ਗੁਟਕਾ ਸਾਹਿਬ ਦਾ ਪੂਰਨ ਸਤਿਕਾਰ ਕਰਨ।੨੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਨੇ ਸੋਸ਼ਲ ਮੀਡੀਆਂ 'ਤੇ ਗੁਰੂ ਸਾਹਿਬਾਨ ਦਾ ਅਪਮਾਨ ਕਰਨ ਵਾਲਿਆਂ ਖਿਲਾਫ਼ ਕਾਰਵਾਈ ਮੰਗੀ

## ਸ਼੍ਰੋਮਣੀ ਕਮੇਟੀ ਦੇ ਸਕੱਤਰ ਨੇ ਪੁਲਿਸ ਕਮਿਸ਼ਨਰ ਨੂੰ ਲਿਖਿਆ ਪੱਤਰ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੋਸ਼ਲ ਮੀਡੀਆ 'ਤੇ ਗੁਰੂ ਸਾਹਿਬਾਨ ਦੀਆਂ ਤਸਵੀਰਾਂ ਨੂੰ ਗਲਤ ਤਰੀਕੇ ਨਾਲ ਪੇਸ਼ ਕਰਨ ਅਤੇ ਭੱਦੀ ਸ਼ਬਦਾਵਲੀ ਦੀ ਵਰਤੋਂ ਕਰਨ ਵਾਲਿਆਂ ਖਿਲਾਫ਼ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਵੱਲੋਂ ਅੰਮ੍ਰਿਤਸਰ ਦੇ ਪੁਲਿਸ ਕਮਿਸ਼ਨਰ ਨੂੰ ਪੱਤਰ ਲਿਖ ਕੇ ਦੋ ਇੰਸਟਾਗਰਾਮ ਖ਼ਾਤਿਆਂ ਖਿਲਾਫ ਐਫਆਈਆਰ ਦਰਜ ਕਰਨ ਲਈ ਕਿਹਾ ਗਿਆ ਹੈ। ਪੁਲਿਸ ਕਮਿਸ਼ਨਰ ਨੂੰ ਲਿਖੇ ਪੱਤਰ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸ਼ਿਕਾਇਤ ਕੀਤੀ ਗਈ ਹੈ ਕਿ ਇੰਸਟਾਗਰਾਮ ਸਾਈਟ 'ਤੇ ਸ਼ਰਾਰਤੀ ਅਨਸਰਾਂ ਵੱਲੋਂ ਸਿੱਕਇਜ਼ਮ (ਸ਼ਚਿਕਕਸਿਮ) ਅਤੇ ਗੇਬਿੰਦ (ਘੌਬਨਿਦ) ਨਾਂ ਦੇ ਦੋ ਅਕਾਊਂਟ ਚਲਾਏ ਜਾ ਰਹੇ ਹਨ, ਜਿਨ੍ਹਾਂ ਉੱਪਰ ਸਿੱਖ ਗੁਰੂ ਸਾਹਿਬਾਨ ਦੀਆਂ ਤਸਵੀਰਾਂ ਗਲਤ ਤਰੀਕੇ ਨਾਲ ਪੇਸ਼ ਕਰਨ ਦੇ ਨਾਲ-ਨਾਲ ਭੱਦੀ ਸ਼ਬਦਵਾਲੀ ਵੀ ਵਰਤੀ ਜਾ ਰਹੀ ਹੈ। ਇਸ ਨਾਲ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਗਹਿਰੀ ਸੱਟ ਵੱਜ ਰਹੀ ਹੈ ਅਤੇ ਸ਼੍ਰੋਮਣੀ ਕਮੇਟੀ ਪਾਸ ਇਨ੍ਹਾਂ ਵਿਰੁੱਧ ਕਾਰਵਾਈ ਕਰਨ ਲਈ ਸ਼ਿਕਾਇਤਾਂ ਵੀ ਪੁੱਜੀਆਂ ਹਨ। ਸ਼ਰਾਰਤੀ ਅਤੇ ਸਿਰਫਿਰੇ ਲੋਕਾਂ ਵੱਲੋਂ ਜਾਣਬੁਝ ਕੇ ਕੀਤੀਆਂ ਜਾ ਰਹੀਆਂ ਅਜਿਹੀਆਂ ਹਰਕਤਾਂ ਨਾਲ ਸਮਾਜਿਕ ਅਤੇ ਫਿਰਕੂ ਤਣਾਅ ਵਧਣ ਅਤੇ ਅਮਨ ਸ਼ਾਂਤੀ ਭੰਗ ਹੋਣ ਦਾ ਖਤਰਾ ਬਣਿਆ ਹੋਇਆ ਹੈ। ਸ਼੍ਰੋਮਣੀ ਕਮੇਟੀ ਸੱਕਤਰ ਵੱਲੋਂ ਮੰਗ ਕੀਤੀ ਗਈ ਹੈ ਕਿ ਧਾਰਮਿਕ ਭਾਵਨਾਵਾਂ ਨੂੰ ਠੇਸ ਪਹੁੰਚਾਉਣ ਵਾਲੇ ਅਜਿਹੇ ਸ਼ਰਾਰਤੀ ਲੋਕਾਂ ਖਿਲਾਫ਼ ਕੇਸ ਦਰਜ਼ ਕਰਕੇ ਸਖ਼ਤ ਤੋਂ ਸਖ਼ਤ ਸਜ਼ਾ ਦਿੱਤੀ ਜਾਵੇ, ਤਾਂ ਜੋ ਅੱਗੇ ਤੋਂ ਕੋਈ ਵੀ ਅਜਿਹੀ ਹਰਕਤ ਕਰਨ ਦਾ ਹੀਆ ਨਾ ਕਰੇ। ਉਨ੍ਹਾਂ ਕਿਹਾ ਕਿ ਇਹ ਦੋਵੇਂ ਖਾਤੇ ਤੁਰੰਤ ਬੰਦ ਕਰਵਾਏ ਜਾਣ ਅਤੇ ਇਨ੍ਹਾਂ ਵਿਰੁੱਧ ਪਰਚਾ ਦਰਜ ਕਰਕੇ ਅਗਲੀ ਕਾਰਵਾਈ ਆਰੰਭੀ ਜਾਵੇ।੨੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਨੇ ਡਿਬਰੂਗੜ੍ਹ ਵਿਖੇ ਨਜ਼ਰਬੰਦ ਨੌਜਵਾਨਾਂ ਨਾਲ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਦੀ ਕਰਵਾਈ ਮੁਲਾਕਾਤ

ਅੰਮ੍ਰਿਤਸਰ- ਪੰਜਾਬ ਤੋਂ ਗ੍ਰਿਫ਼ਤਾਰ ਕਰਕੇ ਅਸਾਮ ਦੀ ਡਿਬਰੂਗੜ੍ਹ ਜੇਲ੍ਹ ਵਿੱਚ ਨਜ਼ਰਬੰਦ ਕੀਤੇ ਗਏ ਨੌਜਵਾਨਾਂ ਦੀ ਉਨ੍ਹਾਂ ਦੇ ਪਰਿਵਾਰਕ ਮੈਂਬਰਾਂ ਨਾਲ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ੨੭ ਅਪ੍ਰੈਲ ਨੂੰ ਮੁਲਾਕਾਤ ਕਰਵਾਈ ਗਈ। ਨੌਜਵਾਨਾਂ ਦੇ ਪਰਿਵਾਰਕ ਮੈਂਬਰ ਮੁਲਾਕਾਤ ਕਰਕੇ ਸ੍ਰੀ ਅੰਮ੍ਰਿਤਸਰ ਵਾਪਸ ਪੁੱਜੇ ਹਨ।

ਇਹ ਮੁਲਾਕਾਤ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਵੱਲੋਂ ਡਿਪਟੀ ਕਮਿਸ਼ਨਰ ਅੰਮ੍ਰਿਤਸਰ ਤੋਂ ਮਨਜ਼ੂਰੀ ਲੈਣ ਤੋਂ ਬਾਅਦ ਹੋਈ। ਐਡਵੋਕੇਟ ਸਿਆਲਕਾ ੨੭ ਅਪ੍ਰੈਲ ਨੂੰ ਸਵੇਰੇ ਪੰਜਾਬ ਤੋਂ ਹਵਾਈ ਮਾਰਗ ਰਾਹੀਂ ਨੌਜਵਾਨਾਂ ਦੇ ਪਰਿਵਾਰਕ ਮੈਂਬਰਾਂ ਨਾਲ ਡਿਬਰੂਗੜ੍ਹ ਪੁੱਜੇ ਸਨ ਅਤੇ ਜੇਲ੍ਹ ਪ੍ਰਸ਼ਾਸ਼ਨ ਨਾਲ ਗੱਲਬਾਤ ਕਰਕੇ ਨੌਜਵਾਨਾਂ ਨਾਲ ਮੁਲਾਕਾਤ ਕੀਤੀ।

ਮੁਲਾਕਾਤ ਕਰਨ ਵਾਲੇ ਪਰਿਵਾਰਕ ਮੈਂਬਰਾਂ ਵਿੱਚ ਸ. ਗੁਰਮੀਤ ਸਿੰਘ ਬੁੱਕਣਵਾਲਾ ਦੇ ਮਾਤਾ ਬੀਬੀ

ਸਵਰਨਜੀਤ ਕੌਰ, ਸ. ਭਗਵੰਤ ਸਿੰਘ ਬਾਜੇਕੇ ਦੇ ਪਿਤਾ ਸ. ਹਰਜਿੰਦਰ ਸਿੰਘ, ਸ. ਕੁਲਵੰਤ ਸਿੰਘ ਰਾਓਕੇ ਦੇ ਪਤਨੀ ਬੀਬੀ ਵੀਰਪਾਲ ਕੌਰ, ਸ. ਬਸੰਤ ਸਿੰਘ ਦੇ ਪਿਤਾ ਸ. ਸੁਰਜੀਤ ਸਿੰਘ, ਸ. ਹਰਜੀਤ ਸਿੰਘ ਜੱਲੂਪੁਰ ਖੈੜਾ ਦੇ ਭਰਾ ਅਤੇ ਸ. ਅੰਮ੍ਰਿਤਪਾਲ ਸਿੰਘ ਦੇ ਚਾਚਾ ਸ. ਸੁਖਚੈਨ ਸਿੰਘ, ਸ. ਵਰਿੰਦਰ ਸਿੰਘ ਦੇ ਮਾਤਾ ਬੀਬੀ ਸਿਮਰਜੀਤ ਕੌਰ, ਸ. ਪਪਲਪ੍ਰੀਤ ਸਿੰਘ ਦੇ ਮਾਤਾ ਬੀਬੀ ਮਨਧੀਰ ਕੌਰ ਅਤੇ ਸ. ਗੁਰਇੰਦਰਪਾਲ ਸਿੰਘ ਦੇ ਭਰਾ ਸ. ਸੁਰਿੰਦਰਪਾਲ ਸਿੰਘ ਸ਼ਾਮਿਲ ਸਨ।

ਐਡਵੋਕੇਟ ਸਿਆਲਕਾ ਨੇ ਦੱਸਿਆ ਕਿ ਡਿਬਰੂਗੜ੍ਹ ਜੇਲ੍ਹ ਵਿਖੇ ਨਜ਼ਰਬੰਦ ਕੀਤੇ ਨੌਜਵਾਨਾਂ ਦੇ ਪਰਿਵਾਰਕ ਮੈਂਬਰਾਂ ਨੂੰ ਉਨ੍ਹਾਂ ਨਾਲ ਮਿਲਾਉਣ ਲਈ ਲਗਾਤਾਰ ਯਤਨ ਕੀਤੇ ਜਾ ਰਹੇ ਸਨ। ਉਨ੍ਹਾਂ ਕਿਹਾ ਕਿ ਮੁਲਾਕਾਤ ਲਈ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ, ਡਿਬਰੂਗੜ੍ਹ ਜੇਲ੍ਹ ਪ੍ਰਸਾਸ਼ਨ ਅਤੇ ਸਥਾਨਕ ਜ਼ਿਲ੍ਹਾ ਕਾਨੂੰਨੀ ਸੇਵਾਵਾਂ ਅਥਾਰਟੀ ਨੇ ਸਹਿਯੋਗ ਕੀਤਾ ਹੈ। ਉਨ੍ਹਾਂ ਕਿਹਾ ਕਿ ਪੰਜਾਬ ਦੇ ਸਾਬਕਾ ਮੁੱਖ ਮੰਤਰੀ ਸ. ਪਰਕਾਸ਼ ਸਿੰਘ ਬਾਦਲ ਦੇ ਦੇਹਾਂਤ ਕਾਰਨ ੨੭ ਅਪ੍ਰੈਲ ਨੂੰ ਪੰਜਾਬ ਅੰਦਰ ਛੁੱਟੀ ਹੋਣ ਕਰਕੇ ਮੁਲਾਕਾਤ ਦੀ ਪਰਵਾਨਗੀ ਵਾਸਤੇ ਕੁਝ ਦੇਰੀ ਹੋਈ ਸੀ ਪਰੰਤੂ ਅੰਮ੍ਰਿਤਸਰ ਦੇ ਡਿਪਟੀ ਕਮਿਸ਼ਨਰ ਵੱਲੋਂ ਮਨਜ਼ੂਰੀ ਆਉਣ ਉਪਰੰਤ ਦੇਰ ਸ਼ਾਮ ਤੱਕ ਮੁਲਾਕਾਤ ਸੁਖਾਵੇਂ ਮਾਹੌਲ ਵਿੱਚ ਹੋਈ। ਮੁਲਾਕਾਤ ਕਰਕੇ ਨਜ਼ਰਬੰਦਾਂ ਦੇ ਪਰਿਵਾਰਕ ਮੈਂਬਰ ਤਸੱਲੀ ਵਿਚ ਹਨ।

ਐਡਵੋਕਟ ਸਿਆਲਕਾ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਦਿਸ਼ਾ ਨਿਰਦੇਸ਼ਾਂ ਅਨੁਸਾਰ ਇਸ ਮਾਮਲੇ ਤੇ ਸੰਜੀਦਾ ਭੂਮਿਕਾ ਨਿਭਾਈ ਜਾ ਰਹੀ ਹੈ। ਐਡਵਕੇਟ ਸਿਆਲਕਾ ਨੇ ਕਿਹਾ ਕਿ ਇਨ੍ਹਾਂ ਕਾਰਜਾਂ ਵਾਸਤੇ ਉਸਾਰੂ ਸੋਚ ਰੱਖਣ ਵਾਲੇ ਨਿਆਂ ਪਸੰਦ ਧਾਰਮਿਕ, ਸਮਾਜਿਕ ਅਤੇ ਰਾਜਨੀਤਕ ਸਖ਼ਸ਼ੀਅਤਾਂ ਨਾਲ ਵਿਚਾਰ ਵਟਾਂਦਰਾ ਵੀ ਕੀਤਾ ਜਾਵੇਗਾ।੨੮ ਅਪ੍ਰੈਲ

ਸ਼੍ਰੋਮਣੀ ਕਮੇਟੀ ਵੱਲੋਂ ਸੇਵਾ ਮੁਕਤ ਹੋਏ ਅਧਿਕਾਰੀ ਤੇ ਕਰਮਚਾਰੀਆਂ ਨੂੰ ਕੀਤਾ ਸਨਮਾਨਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਸੇਵਾ ਮੁਕਤ ਹੋਣ 'ਤੇ ਵਧੀਕ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਧਰਮ ਪ੍ਰਚਾਰ ਕਮੇਟੀ ਦੇ ਇੰਚਾਰਜ ਸ. ਵਰਿੰਦਰ ਸਿੰਘ ਠਰੂ, ਗੁਰਦੁਆਰਾ ਇੰਸਪੈਕਟਰ ਸ. ਤਰਸੇਮ ਸਿੰਘ ਖੇਲਾ, ਸ. ਗੁਰਸੇਵਕ ਸਿੰਘ, ਸ. ਸੰਤੋਖ ਸਿੰਘ, ਸੇਵਾਦਾਰ ਸੇਵਾਦਲ ਸ. ਹਰਜੀਤ ਸਿੰਘ ਤੇ ਮਾਲੀ ਸ੍ਰੀ ਗੋਕਲ ਚੰਦ ਨੂੰ ਸ਼੍ਰੋਮਣੀ ਕਮੇਟੀ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀਆਂ ਵੱਲੋਂ ਗੁਰੂ ਬਖਸ਼ਿਸ਼ ਸਿਰੋਪਾਓ, ਸ੍ਰੀ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ ਦੇ ਕੇ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਧਰਮ ਪ੍ਰਚਾਰ ਕਮੇਟੀ ਦੇ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਸੇਵਾ ਮੁਕਤ ਹੋਏ ਮੁਲਾਜ਼ਮਾਂ ਦੇ ਕੰਮ ਦੀ ਸ਼ਲਾਘਾ ਕਰਦਿਆਂ ਕਿਹਾ ਕਿ ਇਨ੍ਹਾਂ ਨੇ ਆਪਣੇ ਜ਼ੁੰਮੇ ਲੱਗੀ ਡਿਊਟੀ ਪੂਰੀ ਤਨਦੇਹੀ ਨਾਲ ਨਿਭਾਈ ਹੈ। ਉਨ੍ਹਾਂ ਆਸ ਪ੍ਰਗਟ ਕੀਤੀ ਕਿ ਸੇਵਾ ਮੁਕਤ ਹੋਏ ਕਰਮਚਾਰੀ ਭਵਿੱਖ ਵਿਚ ਨਿਸ਼ਕਾਮ ਭਾਵਨਾ ਨਾਲ ਸਿੱਖ ਸੰਸਥਾ ਦੀਆਂ ਗਤੀਵਿਧੀਆਂ ਨੂੰ ਸੰਗਤਾਂ ਤੱਕ ਪਹੁੰਚਾਉਣ ਦੀ ਜ਼ੁੰਮੇਵਾਰੀ ਨਿਭਾਉਣਗੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਜਸਵਿੰਦਰ ਸਿੰਘ ਜੱਸੀ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਖਰਾਜ ਸਿੰਘ, ਸਾਬਕਾ ਸਕੱਤਰ ਸ. ਜੋਗਿੰਦਰ ਸਿੰਘ ਅਦਲੀਵਾਲ, ਸਾਬਕਾ ਮੀਤ ਸਕੱਤਰ ਸ. ਨਿਰਵੈਲ ਸਿੰਘ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸ. ਰਾਜਿੰਦਰ ਸਿੰਘ ਰੂਬੀ ਅਤੇ ਸੇਵਾ ਮੁਕਤ ਮੁਲਾਜ਼ਮਾਂ ਦੇ ਪਰਿਵਾਰਕ ਮੈਂਬਰ ਵੀ ਹਾਜ਼ਰ ਸਨ।੨੯ ਅਪ੍ਰੈਲ

# ਸ਼੍ਰੋਮਣੀ ਕਮੇਟੀ ਸ੍ਰੀ ਦਰਬਾਰ ਸਾਹਿਬ ਬਾਰੇ ਪ੍ਰਕਾਸ਼ਤ ਕਰੇਗੀ ਵਿਸ਼ੇਸ਼ ਸਚਿੱਤਰ ਪੁਸਤਕ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਦਾ 100 ਸਾਲਾ ਇਤਿਹਾਸ, ਜੈਤੋ ਦੇ ਮੋਰਚੇ ਸਬੰਧੀ ਖੋਜ ਭਰਪੂਰ ਪੁਸਤਕ ਵੀ ਹੋਵੇਗੀ ਸੰਗ੍ਰਹਿਤ

## ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ 'ਚ ਲਏ ਗਏ ਕਈ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਬਾਰੇ ਇਕ ਸੁੰਦਰ ਸਚਿੱਤਰ ਪੁਸਤਕ ਛਾਪਣ ਅਤੇ ਸਿੱਖ ਧਰਮ ਇਤਿਹਾਸ ਦੀਆਂ ਨਵੀਆਂ ਪ੍ਰਕਾਸ਼ਨਾਵਾਂ ਸਬੰਧੀ ਅਹਿਮ ਫੈਸਲੇ ਕੀਤੇ ਹਨ। ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਸਿੱਖ ਇਤਿਹਾਸ ਰੀਸਰਚ ਬੋਰਡ ਦੀ ਇਕੱਤਰਤਾ ਦੌਰਾਨ ਭਵਿੱਖੀ ਖੋਜ ਕਾਰਜਾਂ ਵਿਚ ਜੈਤੋ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਮੌਕੇ ਖੋਜ ਭਰਪੂਰ ਪੁਸਤਕ ਤਿਆਰ ਕਰਨ, ਸ਼੍ਰੋਮਣੀ ਕਮੇਟੀ ਦਾ ੧੦੦ ਸਾਲਾ ਇਤਿਹਾਸ ਸੰਗ੍ਰਹਿਤ ਕਰਨ ਸਮੇਤ ਬੀਤੇ ਸਮੇਂ ਅੰਦਰ ਪ੍ਰਕਾਸ਼ਤ ਕੀਤੇ ਅਹਿਮ ਦਸਤਾਵੇਜ਼ਾਂ ਨੂੰ ਮੁੜ ਛਾਪਣ ਦੀ ਪ੍ਰਵਾਨਗੀ ਦਿੱਤੀ ਗਈ ਹੈ।

ਇਕੱਤਰਤਾ ਦੇ ਫੈਸਲਿਆਂ ਸਬੰਧੀ ਐਡਵੋਕੇਟ ਧਾਮੀ ਨੇ ਦੱਸਿਆ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਇਤਿਹਾਸ ਅਤੇ ਇਥੇ ਦੇ ਅਸਥਾਨਾਂ ਬਾਰੇ ਇਕ ਅਹਿਮ ਦਸਤਾਵੇਜੀ ਪੁਸਤਕ ਤਿਆਰ ਕੀਤੀ ਜਾਵੇਗੀ। ਇਸ ਵਿਚ ਇਤਿਹਾਸਕ ਵੇਰਵਿਆਂ ਅਤੇ ਹਵਾਲਿਆਂ ਤੋਂ ਇਲਾਵਾ ਵੱਖ-ਵੱਖ ਤਸਵੀਰਾਂ ਵੀ ਦਰਜ ਕੀਤੀਆਂ ਜਾਣਗੀਆਂ। ਇਹ ਯਾਦਗਾਰੀ ਪੁਸਤਕ ਅੰਗਰੇਜ਼ੀ ਭਾਸ਼ਾ ਵਿਚ ਹੋਵੇਗੀ ਜੋ ਇਥੇ ਪੁੱਜਣ ਵਾਲੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਦੇਣ ਤੋਂ ਇਲਾਵਾ ਦੇਸ਼ ਵਿਦੇਸ਼ ਦੀਆਂ ਅਹਿਮ ਥਾਵਾਂ 'ਤੇ ਭੇਜੀ ਜਾਵੇਗੀ। ਉਨ੍ਹਾਂ ਦੱਸਿਆ ਕਿ ਸਿੱਖ ਇਤਿਹਾਸ ਰੀਸਰਚ ਬੋਰਡ ਵੱਲੋਂ ਸ਼੍ਰੋਮਣੀ ਕਮੇਟੀ ਦਾ ੧੦੦ ਸਾਲਾ ਇਤਿਹਾਸ ਕਲਮਬੱਧ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ। ਇਸ ਤੋਂ ਪਹਿਲਾਂ ੫੦ ਸਾਲਾ ਇਤਿਹਾਸ ਸ਼੍ਰੋਮਣੀ ਕਮੇਟੀ ਵੱਲੋਂ ਸੰਗ੍ਰਹਿਤ ਕੀਤਾ ਗਿਆ ਸੀ। ਹੁਣ ਸ਼੍ਰੋਮਣੀ ਕਮੇਟੀ ਆਪਣਾ ੧੦੦ ਸਾਲਾ ਸਫ਼ਰ ਤੈਅ ਕਰ ਚੁੱਕੀ ਹੈ ਅਤੇ ਇਸ ਦੌਰਾਨ ਲਏ ਗਏ ਅਹਿਮ ਫੈਸਲਿਆਂ, ਪੰਥਕ ਕਾਰਜਾਂ ਅਤੇ ਪ੍ਰਾਪਤੀਆਂ ਨੂੰ ਲੋਕਾਂ ਤਕ ਪਹੁੰਚਾਇਆ ਜਾਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਬੀਤੇ ਸਮੇਂ 'ਚ ਸਿੱਖ ਇਤਿਹਾਸ ਰੀਸਰਚ ਬੋਰਡ ਵੱਲੋਂ ਕਈ ਅਹਿਮ ਖੋਜ ਕਾਰਜ ਕੀਤੇ ਗਏ ਸਨ, ਜਿਨ੍ਹਾਂ ਵਿਚ 'ਇਤਿਹਾਸਕ ਪੱਤਰ' ਨਾਂ ਦਾ ਖੋਜ ਪਰਚਾ ਵੀ ਸ਼ਾਮਲ ਹੈ। ਇਸ ਖੋਜ ਪਰਚੇ ਦੇ ਪੁਰਾਣੇ ਅੰਕ ਬੇਹੱਦ ਮਹੱਤਵਪੂਰਨ ਹਨ, ਜਿਨ੍ਹਾਂ ਨੂੰ ਮੁੜ ਪ੍ਰਕਾਸ਼ਤ ਕੀਤਾ ਜਾਵੇਗਾ ਅਤੇ ਇਸ ਮਗਰੋਂ ਇਸ ਦੀ ਨਵੀਂ ਲੜੀ ਅੱਗੇ ਵਧਾਉਣ ਬਾਰੇ ਵੀ ਵਿਚਾਰ ਕੀਤੀ ਜਾਵੇਗੀ। ਇਸ ਦਾ ਮੰਤਵ ਸਿੱਖ ਖੋਜਕਾਰਾਂ ਨੂੰ ਇਤਿਹਾਸ ਦੇ ਵਿਸ਼ੇ 'ਤੇ ਖੋਜ ਵੱਲ ਰੁਚਿਤ ਕਰਨਾ ਹੈ। ਉਨ੍ਹਾਂ ਇਹ ਵੀ ਦੱਸਿਆ ਕਿ ਗੁਰਦੁਆਰਾ ਸੁਧਾਰ ਲਹਿਰ, ਸ਼੍ਰੋਮਣੀ ਕਮੇਟੀ, ਸ਼੍ਰੋਮਣੀ ਅਕਾਲੀ ਦਲ ਅਤੇ ਗਦਰ ਲਹਿਰ ਬਾਰੇ ਤਤਕਾਲੀ ਅਖ਼ਬਾਰਾਂ ਦੇ ਅਧਾਰ 'ਤੇ ਖੋਜ ਕਾਰਜ ਵੀ ਕਰਵਾਏ ਜਾਣਗੇ। ਇਸ ਦੇ ਨਾਲ ਹੀ ਸੋਸ਼ਲ ਮੀਡੀਆ 'ਤੇ ਸਿੱਖ ਵਿਰੋਧੀ ਬਿਰਤਾਂਤ ਦੇ ਜਵਾਬ ਲਈ ਸਰਗਰਮ ਮੰਚ ਸਥਾਪਤ ਕਰਨ ਲਈ ਵੀ ਕਾਰਜ ਕੀਤੇ ਜਾਣਗੇ। ਇਸ ਸਬੰਧੀ ਤਿੰਨ ਮੈਂਬਰੀ ਕਮੇਟੀ ਬਣਾਈ ਗਈ ਹੈ, ਜੋ ਰੂਪ ਰੇਖਾ ਤਿਆਰ ਕਰੇਗੀ।

ਇਕੱਤਰਤਾ 'ਚ ਐਡਵੋਕੇਟ ਧਾਮੀ ਤੋਂ ਇਲਾਵਾ ਸਿੱਖ ਇਤਿਹਾਸ ਰੀਸਰਚ ਬੋਰਡ ਦੇ ਮੈਂਬਰ ਇੰਚਾਰਜ ਭਾਈ ਅਮਰਜੀਤ ਸਿੰਘ ਚਾਵਲਾ, ਬੋਰਡ ਦੇ ਮੈਂਬਰ ਡਾ. ਬਲਵੰਤ ਸਿੰਘ ਢਿੱਲੋਂ, ਡਾ. ਪਰਮਵੀਰ ਸਿੰਘ, ਡਾ. ਪ੍ਰਭਜੋਤ ਕੌਰ, ਸ. ਹਰਵਿੰਦਰ ਸਿੰਘ ਖਾਲਸਾ, ਵਿਸ਼ੇਸ਼ ਇਨਵਾਈਟੀ ਡਾ. ਕੇਹਰ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਜੋਗੇਸ਼ਵਰ ਸਿੰਘ, ਸ. ਬਗੀਚਾ ਸਿੰਘ ਆਦਿ ਹਾਜ਼ਰ ਸਨ।੨੯ ਅਪ੍ਰੈਲ

